ਅੱਸੂ (ਨਾਨਕਸ਼ਾਹੀ ਸੰਮਤ ੫੫੫)
ਸਤੰਬਰ 2023

2/- ਰੁਪਏ
RNI No. 88/57, Vol. 67, Issue 9, September 2023

ਮਾਸਿਕ

# ਗੁਰਦੁਆਰਾ ਗਜ਼ਟ



ਗੁਰਦੁਆਰਾ ਸ੍ਰੀ ਰਾਮਸਰ ਸਾਹਿਬ



ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਹੜ੍ਹ ਪ੍ਰਭਾਵਿਤ ਖੇਤਰਾਂ ਵਿਚ ਕੀਤੀਆਂ ਜਾ ਰਹੀਆਂ ਸੇਵਾਵਾਂ ਵਿਚ ਸਹਿਯੋਗ ਪਾਉਂਦਿਆਂ ਰਾਗੀ ਸਭਾ ਵੱਲੋਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੂੰ 2 ਲੱਖ ਰੁਪਏ ਭੇਟ ਕਰਦੇ ਹੋਏ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥੇ, ਨਾਲ ਹਨ ਭਾਈ ਅਜਾਇਬ ਸਿੰਘ ਅਭਿਆਸੀ ਮੈਂਬਰ ਧਰਮ ਪ੍ਰਚਾਰ ਕਮੇਟੀ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਤੇ ਹੋਰ। (4 ਸਤੰਬਰ)



ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੁੱਖ ਦਫਤਰ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਸ਼ਾਮਲ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ:ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀ:ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰ ਸਾਹਿਬਾਨ ਅਤੇ ਸ਼੍ਰੋਮਣੀ ਕਮੇਟੀ ਅਧਿਕਾਰੀ। (5 ਸਤੰਬਰ)

ੴ ਵਾਹਿਗੁਰੂ ਜੀ ਕੀ ਫ਼ਤਹ॥

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

ਅੱਸੂ : ਨਾਨਕਸ਼ਾਹੀ ਸੰਮਤ ੫੫੫
ਅੰਕ 9 : ਜਿਲਦ 67
ਸਤੰਬਰ : 2023

ਸੰਪਾਦਕ : ਮਨਜੀਤ ਸਿੰਘ
ਐਸੋਸੀਏਟ ਸੰਪਾਦਕ: ਡਾ. ਰਾਜਵਿੰਦਰ ਸਿੰਘ ਜੋਗਾ

ਤਸਵੀਰਾਂ : ਜਤਿੰਦਰ ਸਿੰਘ ਲਾਲੀ

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |

Website : www.sgpc.net
E-mail : gurdwaragazette@gmail.com
info@sgpc.net
Phone : 0183-255 3956-60, Ext. 254

## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।

ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

*ਪ੍ਰਤੀ ਕਾਪੀ 2/-ਰੁਪਏ*

# ਤਤਕਰਾ

| ਲੇਖ | ਪੰਨਾ |
|---|---|
| ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਦੀ ਪਵਿੱਤਰ ਮਰਯਾਦਾ | 4 |
| ਇਤਿਹਾਸਕ ਦਿਹਾੜੇ | 5 |
| ਗੁਰਬਾਣੀ ਵਿਚਾਰ | 7 |
| ਸੰਪਾਦਕੀ | 8 |
| ਥਾਪਿਆ ਲਹਿਣਾ ਜੀਵਦੇ ਗੁਰਿਆਈ ਸਿਰਿ ਛਤ੍ਰ ਫਿਰਾਇਆ *-ਸ. ਨਵਜੋਤ ਸਿੰਘ* | 10 |
| ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਸਹਿਜ ਪ੍ਰਵਿਰਤੀ ਦੀ ਮਹਾਨਤਾ *-ਸ. ਜਗਜੀਤ ਸਿੰਘ* | 13 |
| ਸ਼੍ਰੋਮਣੀ ਕਮੇਟੀ ਖ਼ਬਰਨਾਮਾ | 18 |
| ਕਾਰਵਾਈ ਬਜਟ ਇਜਲਾਸ | 51 |
| **English Section** | |
| **Historical Events** | **141** |
| **SGPC News** | **143** |

## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਅੱਸੂ

* ਕਿਵਾੜ ਖੁੱਲ੍ਹਣ ਦਾ ਸਮਾਂ — ੨-੪੫ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ — ੨-੪੫ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ — ੩-੪੫ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ — ੪-੪੫ ਵਜੇ ਸਵੇਰੇ
* ਪਹਿਲਾ ਹੁਕਮਨਾਮਾ — ੫-੧੫ ਵਜੇ ਸਵੇਰੇ
* ਪਹਿਲੀ ਅਰਦਾਸ — ੫-੪੫ ਵਜੇ ਸਵੇਰੇ
* ਸ੍ਰੀ ਆਸਾ ਜੀ ਦੀ ਵਾਰ ਦੀ ਸਮਾਪਤੀ — ੬-੪੫ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ — ੬-੪੫ ਤੋਂ ੭-੦੦ ਵਜੇ ਤੱਕ ਸਵੇਰੇ
* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ — ੯-੪੫ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ — ੧੦-੦੦ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ — ੧੦-੧੫ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਸਕੱਤਰ,**
*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*
*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਸਤੰਬਰ ਤੋਂ 15 ਅਕਤੂਬਰ ਤਕ ਦੇ ਇਤਿਹਾਸਕ ਦਿਹਾੜੇ

੧੬ ਸਤੰਬਰ (ੳ) ਸ. ਅਜੀਤ ਸਿੰਘ ਤੇ ਸ. ਲਹਿਣਾ ਸਿੰਘ ਸੰਧਾਵਾਲੀਆ ਦਾ ਕਤਲ ਕੀਤਾ ਗਿਆ। (੧੬-੯-੧੮੪੩)

(ਅ) ਬਿਲਾਸਪੁਰ ਦਾ ਰਾਜਾ ਭੀਮ ਚੰਦ ਚਲਾਣਾ ਕਰ ਗਿਆ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਉਸ ਦੀ ਅੰਤਿਮ ਰਸਮਾਂ ਸਮੇਂ ਬਿਲਾਸਪੁਰ ਗਏ। (੧੬-੯-੧੬੯੨)

(ੲ) ਖਾਲਸਾ ਕਾਲਜ ਅੰਮ੍ਰਿਤਸਰ ਦੇ ਵਿਦਿਆਰਥੀਆਂ ਵੱਲੋਂ ਚੰਦੋ ਕਲਾਂ (ਹਰਿਆਣਾ) ਵਿਖੇ ਪੁਲਿਸ ਵੱਲੋਂ ਕੀਤੀ ਵਧੀਕੀ ਦੇ ਵਿਰੁੱਧ ਰੋਸ ਮਾਰਚ ਕਰਨ 'ਤੇ ਪੁਲਿਸ ਨੇ ਕਾਲਜ ਦੇ ਅੰਦਰ ਦਾਖ਼ਲ ਹੋ ਕੇ ਵਿਦਿਆਰਥੀਆਂ 'ਤੇ ਹਮਲਾ ਕੀਤਾ ਜਿਸ ਕਾਰਨ ਕਈ ਵਿਦਿਆਰਥੀ ਫੱਟੜ ਹੋ ਗਏ ਤੇ ਕੁਝ ਪੁਲਿਸ ਨੇ ਗ੍ਰਿਫ਼ਤਾਰ ਕਰ ਲਏ। (੧੬-੯-੧੯੮੧)

੧੭ ਸਤੰਬਰ ਗੁਰਿਆਈ ਦਿਵਸ ਸ੍ਰੀ ਗੁਰੂ ਅਰਜਨ ਦੇਵ ਜੀ। (ਭਾਦੋਂ ਸੁਦੀ ੨, ੧ ਅੱਸੂ)

੧੮ ਸਤੰਬਰ (ੳ) ਜੋਤੀ ਜੋਤਿ ਸ੍ਰੀ ਗੁਰੂ ਰਾਮਦਾਸ ਜੀ। (ਭਾਦੋਂ ਸੁਦੀ ੩, ੨ ਅੱਸ)

(ਅ) ਪਾਉਂਟਾ ਸਾਹਿਬ ਤੋਂ ੭-੮ ਮੀਲ ਦੀ ਦੂਰੀ 'ਤੇ ਭੰਗਾਣੀ ਦੇ ਸਥਾਨ 'ਤੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੀ ਪਹਾੜੀ ਰਾਜੇ ਫਤਹਿ ਸ਼ਾਹ ਨਾਲ ਪਹਿਲੀ ਜੰਗ ਹੋਈ। ਇਸ ਯੁੱਧ ਵਿਚ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੀ ਸਪੁੱਤਰੀ ਬੀਬੀ ਵੀਰੋ ਜੀ ਦੇ ਸਪੁੱਤਰ ਭਾਈ ਸੰਗੋਸ਼ਾਹ ਜੀ ਤੇ ਭਾਈ ਜੀਤ ਮੱਲ, ਭਾਈ ਮਨੀ ਸਿੰਘ ਜੀ ਦੇ ਭਰਾ ਭਾਈ ਹਰੀ ਦਾਸ, ਭਾਈ ਖੇਮਾ ਚੰਦਨੀਆ ਦੇ ਸਪੁੱਤਰ ਭਾਈ ਊਦਾ ਆਦਿ ਨੇ ਬੜੀ ਬੀਰਤਾ ਨਾਲ ਲੜਾਈ ਲੜੀ ਤੇ ਸ਼ਹੀਦੀ ਪ੍ਰਾਪਤ ਕੀਤੀ। (੧੮-੯-੧੬੮੮)

(ੲ) ਸਿੱਖ ਰਾਜ ਦੇ ਆਖਰੀ ਰਾਜੇ ਸ. ਦਲੀਪ ਸਿੰਘ ਨੂੰ ਰਾਜ ਤਿਲਕ ਲਾਇਆ ਗਿਆ। (੧੮-੯-੧੮੪੩)

੨੦ ਸਤੰਬਰ ਗੁਰਦੁਆਰਾ ਸਾਹਿਬਾਨ ਵਿਖੇ ਪੁਲਿਸ ਦਾਖ਼ਲੇ ਦੇ ਰੋਸ ਵਜੋਂ ਅਕਾਲੀ ਪਾਰਟੀ ਦੇ ਵਿਧਾਇਕਾਂ ਨੇ ਪੰਜਾਬ ਅਸੈਂਬਲੀ 'ਚੋਂ ਵਾਕ ਆਊਟ ਕੀਤਾ। (੨੦-੯-੧੯੬੧)

੨੧ ਸਤੰਬਰ ਇਕ ਮਾਸੂਮ ਸਿੱਖ ਬੱਚੇ ਕਾਕਾ ਇੰਦਰਜੀਤ ਸਿੰਘ ਨੂੰ 'ਪੰਜਾਬੀ ਸੂਬੇ' ਦੇ ਨਾਅਰੇ ਲਗਾਉਣ 'ਤੇ ਕਰਨਾਲ ਵਿਚ ਪੁਲਿਸ ਨੇ ਜਾਨੋਂ ਮਾਰ ਦਿੱਤਾ ਤੇ ਉਸ ਦੀ ਲਾਸ਼ ਇਕ ਖੂਹ ਵਿਚ ਸੁੱਟ ਦਿੱਤੀ। (੨੧-੯-੧੯੬੦)

੨੨ ਸਤੰਬਰ ਵਿਆਹ ਪੁਰਬ ਸ੍ਰੀ ਗੁਰੂ ਨਾਨਕ ਦੇਵ ਜੀ। (ਭਾਦੋਂ ਸੁਦੀ ੭, ੬ ਅੱਸੂ)

੨੩ ਸਤੰਬਰ ਪੰਜਾਬ ਸਬੰਧੀ ਅਤੇ ਹੋਰ ਮਸਲੇ ਵਿਚਾਰਨ ਲਈ ਭਾਰਤ ਸਰਕਾਰ ਨੇ ਇੰਦਰਾ ਗਾਂਧੀ, ਮਹਾਂਬੀਰ ਤਿਆਗੀ ਅਤੇ ਵਾਈ. ਬੀ. ਚਵਾਨ 'ਤੇ ਅਧਾਰਤ ਇਕ ਤਿੰਨ ਮੈਂਬਰੀ ਕੈਬਨਿਟ ਕਮੇਟੀ ਗਠਿਤ ਕੀਤੀ। (੨੩-੯-੧੯੬੫)

੨੪ ਸਤੰਬਰ ਸਿੰਘ ਸਭਾ ਲਹਿਰ ਦੇ ਮੋਢੀ, ਮਹਾਨ ਸਿੱਖ ਮਿਸ਼ਨਰੀ ਤੇ ਪ੍ਰਸਿੱਧ ਵਿਦਵਾਨ ਪ੍ਰੋਫੈਸਰ ਗੁਰਮੁਖ ਸਿੰਘ ਚਲਾਣਾ ਕਰ ਗਏ। (੨੪-੯-੧੮੯੮)

੨੫ ਸਤੰਬਰ (ੳ) ਭਾਰਤ ਸਰਕਾਰ ਨੇ ਕਿਰਪਾਨ ਪਹਿਨਣ 'ਤੇ ਲਾਈ ਪਾਬੰਦੀ ਵਾਪਸ ਲਈ। (੨੫-੯-੧੯੩੫)

(ਅ) ਚੰਡੀਗੜ੍ਹ ਵਿਖੇ ਇਕ ਸਰਬ ਪਾਰਟੀ ਕਾਨਫਰੰਸ ਹੋਈ ਜਿਸ ਵਿਚ ਚੰਡੀਗੜ੍ਹ ਪੰਜਾਬ ਨੂੰ ਦੇਣ ਦੀ ਮੰਗ ਕੀਤੀ। (੨੫-੯-੧੯੬੯)

੨੭ ਸਤੰਬਰ ਗੁਰਿਆਈ ਦਿਵਸ ਸ੍ਰੀ ਗੁਰੂ ਰਾਮਦਾਸ ਜੀ। (ਭਾਦੋਂ ਸੁਦੀ ੧੩, ੧੧ ਅੱਸੂ)

੨੮ ਸਤੰਬਰ ਸ਼੍ਰੋਮਣੀ ਅਕਾਲੀ ਦਲ ਨੇ ਮਹਾਤਮਾ ਗਾਂਧੀ ਵੱਲੋਂ 'ਸਿੱਖ ਕਿਰਪਾਨ' ਸਬੰਧੀ ਆਖੇ ਲਫਜ਼ਾਂ ਦੀ ਨਿੰਦਾ ਕੀਤੀ। (੨੮-੯-੧੯੪੦)

੨੯ ਸਤੰਬਰ (ੳ) ਜੋਤੀ ਜੋਤਿ ਦਿਵਸ ਸ੍ਰੀ ਗੁਰੂ ਅਮਰਦਾਸ ਜੀ। (ਜੋੜ ਮੇਲਾ ਗੋਇੰਦਵਾਲ ਸਾਹਿਬ) (੧੩ ਅੱਸੂ)

(ਅ) ਬਜਬਜ ਘਾਟ (ਕਲਕੱਤਾ) ਵਿਖੇ ਪੁਲਿਸ/ਫ਼ੌਜ ਦੀ ਫਾਇਰਿੰਗ ਨਾਲ ਕਾਮਾਗਾਟਾਮਾਰੂ ਜਹਾਜ਼ ਦੇ ਕਈ ਸਿੱਖ ਯਾਤਰੂ ਮਾਰੇ ਗਏ। (੨੯-੯-੧੯੧੪)

(ੲ) ਸਾਕਾ ਨੀਲਾ ਤਾਰਾ ਤੋਂ ਬਾਅਦ ਭਾਰਤੀ ਫ਼ੌਜ ਸ੍ਰੀ ਦਰਬਾਰ ਸਾਹਿਬ ਸਮੂਹ 'ਚੋਂ ਬਾਹਰ ਨਿਕਲੀ। (੨੯-੯-੧੯੮੪)

੩੦ ਸਤੰਬਰ (ੳ) ਭਾਰਤ ਸਰਕਾਰ ਨੇ ਭਾਰਤ ਦੀਆਂ ਅੰਦਰੂਨੀ ਹਵਾਈ ਉਡਾਨਾਂ ਵਿਚ ਵੀ 'ਕਿਰਪਾਨ' 'ਤੇ ਪਾਬੰਦੀ ਲਗਾ ਦਿੱਤੀ। (੩੦-੯-੧੯੮੧)

(ਅ) ਸ਼੍ਰੋਮਣੀ ਅਕਾਲੀ ਦਲ ਦੇ ਲੀਡਰਾਂ ਦੀ ਗ੍ਰਹਿ ਮੰਤਰੀ ਲਾਲ ਬਹਾਦਰ ਸ਼ਾਸਤਰੀ ਨਾਲ ਪੰਜਾਬੀ ਸੂਬੇ ਸਬੰਧੀ ਅਹਿਮ ਗੱਲਬਾਤ ਹੋਈ। (੩੦-੯-੧੯੬੧)

੧ ਅਕਤੂਬਰ ਪੰਜਾਬੀ ਸੂਬੇ ਦੇ ਮਸਲੇ 'ਤੇ ਇਕ ਹਾਈ ਪਾਵਰ ਕਮਿਸ਼ਨ ਬਣਾਉਣ 'ਤੇ ਮਾਸਟਰ ਤਾਰਾ ਸਿੰਘ ਨੇ ਆਪਣੀ ਭੁੱਖ ਹੜਤਾਲ ਤੋੜ ਦਿੱਤੀ। (੧-੧੦-੧੯੬੧)

੩ ਅਕਤੂਬਰ (ੳ) ਗੁਰਿਆਈ ਦਿਵਸ ਸ੍ਰੀ ਗੁਰੂ ਅੰਗਦ ਦੇਵ ਜੀ। (ਅੱਸੂ ਵਦੀ ੫, ੧੭ ਅੱਸੂ)

(ਅ) ਸਿੱਖਾਂ ਨੇ ਬਾਬਾ ਬੰਦਾ ਸਿੰਘ ਬਹਾਦਰ ਦੀ ਅਗਵਾਈ ਵਿਚ ਰਾਹੋਂ 'ਤੇ ਕਬਜ਼ਾ ਕੀਤਾ। (੩-੧੦-੧੭੧੦)

੫ ਅਕਤੂਬਰ (ੳ) ਬਾਬਾ ਬੰਦਾ ਸਿੰਘ ਬਹਾਦਰ ਨੰਦੇੜ ਤੋਂ ਪੰਜਾਬ ਵੱਲ ਰਵਾਨਾ ਹੋਏ। (੫-੧੦-੧੭੦੮)

(ਅ) ਸਿੱਖਾਂ ਨੇ ਗੁ: ਬਾਬੇ ਦੀ ਬੇਰ, ਸਿਆਲਕੋਟ (ਪਾਕਿਸਤਾਨ) ਦਾ ਪ੍ਰਬੰਧ ਮਹੰਤ ਪਾਸੋਂ ਆਪਣੇ ਅਧੀਨ ਲਿਆ। (੫-੧੦-੧੯੨੦)

੭ ਅਕਤੂਬਰ (ੳ) ਪਹਿਲੀ ਪਾਤਸ਼ਾਹੀ ਸ੍ਰੀ ਗੁਰੂ ਨਾਨਕ ਸਾਹਿਬ ਜੀ ਦੀ ਧਰਮ ਪਤਨੀ ਮਾਤਾ ਸੁਲੱਖਣੀ ਜੀ ਅਕਾਲ ਚਲਾਣਾ ਕਰ ਗਏ। (੭-੧੦-੧੫੩੯)

(ਅ) ਜੋੜ ਮੇਲਾ ਬੀੜ ਬਾਬਾ ਬੁੱਢਾ ਜੀ, ਠੱਠਾ, ਤਰਨ ਤਾਰਨ। (੨੧-੨੨ ਅੱਸੂ)

੮ ਅਕਤੂਬਰ ਮਹਾਰਾਜਾ ਰਣਜੀਤ ਸਿੰਘ ਦੇ ਦੇਹਾਂਤ ਤੋਂ ਬਾਅਦ ਡੋਗਰਿਆਂ ਦੀ ਕਮੀਨੀ ਚਾਲ ਨਾਲ ਮਹਾਰਾਜਾ ਖੜਕ ਸਿੰਘ ਦੇ ਨਜ਼ਦੀਕੀ ਸਾਥੀ ਚੇਤ ਸਿੰਘ ਨੂੰ ਧਿਆਨ ਸਿੰਘ ਡੋਗਰੇ ਨੇ ਮਹਾਰਾਜਾ ਖੜਕ ਸਿੰਘ ਦੇ ਸਾਹਮਣੇ ਕਤਲ ਕੀਤਾ। (੮-੧੦-੧੮੩੯)

੯ ਅਕਤੂਬਰ (ੳ) ਜੋਤੀ ਜੋਤਿ ਦਿਵਸ ਸ੍ਰੀ ਗੁਰੂ ਨਾਨਕ ਦੇਵ ਜੀ। (ਅੱਸੂ ਵਦੀ ੧੦, ੨੩ ਅੱਸੂ)

(ਅ) ਸ਼ਹੀਦੀ ਦਿਹਾੜਾ ਭਾਈ ਸੁਖਦੇਵ ਸਿੰਘ ਸੁੱਖਾ ਅਤੇ ਭਾਈ ਹਰਜਿੰਦਰ ਸਿੰਘ ਜਿੰਦਾ। (੯-੧੦-੧੯੯੨)

੧੦ ਅਕਤੂਬਰ ਜਨਮ ਭਾਈ ਤਾਰੂ ਸਿੰਘ ਜੀ। (੨੪ ਅੱਸੂ)

੧੨ ਅਕਤੂਬਰ ਜਥੇਦਾਰ ਤੇਜਾ ਸਿੰਘ 'ਭੁੱਚਰ' ਦੀ ਜਥੇਦਾਰੀ ਹੇਠ ੨੫ ਸਿੰਘਾਂ ਦੇ ਜਥੇ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਜੀ ਦੀ ਪਹਿਲੀ ਸੇਵਾ ਸੰਭਾਲੀ। (੧੨-੧੦-੧੯੨੦)

**ਗੁਰਬਾਣੀ ਵਿਚਾਰ:**

# ਅਸੁਨਿ ਪ੍ਰੇਮ ਉਮਾਹੜਾ...

ਅਸੁਨਿ ਪ੍ਰੇਮ ਉਮਾਹੜਾ ਕਿਉ ਮਿਲੀਐ ਹਰਿ ਜਾਇ॥
ਮਨਿ ਤਨਿ ਪਿਆਸ ਦਰਸਨ ਘਣੀ ਕੋਈ ਆਣਿ ਮਿਲਾਵੈ ਮਾਇ॥
ਸੰਤ ਸਹਾਈ ਪ੍ਰੇਮ ਕੇ ਹਉ ਤਿਨ ਕੈ ਲਾਗਾ ਪਾਇ॥
ਵਿਣੁ ਪ੍ਰਭ ਕਿਉ ਸੁਖੁ ਪਾਈਐ ਦੂਜੀ ਨਾਹੀ ਜਾਇ॥
ਜਿੰਨ੍ਹੀ ਚਾਖਿਆ ਪ੍ਰੇਮ ਰਸੁ ਸੇ ਤ੍ਰਿਪਤਿ ਰਹੇ ਆਘਾਇ॥
ਆਪੁ ਤਿਆਗਿ ਬਿਨਤੀ ਕਰਹਿ ਲੇਹੁ ਪ੍ਰਭੂ ਲੜਿ ਲਾਇ॥
ਜੋ ਹਰਿ ਕੰਤਿ ਮਿਲਾਈਆ ਸਿ ਵਿਛੁੜਿ ਕਤਹਿ ਨ ਜਾਇ॥
ਪ੍ਰਭ ਵਿਣੁ ਦੂਜਾ ਕੋ ਨਹੀ ਨਾਨਕ ਹਰਿ ਸਰਣਾਇ॥
ਅਸੂ ਸੁਖੀ ਵਸੰਦੀਆ ਜਿਨਾ ਮਇਆ ਹਰਿ ਰਾਇ॥੮॥

ਹੇ ਮਾਂ! (ਭਾਦਰੋਂ ਦੇ ਘੁੰਮੇ ਤੇ ਤ੍ਰਾਟਕੇ ਲੰਘਣ ਪਿੱਛੋਂ) ਅੱਸੂ (ਦੀ ਮਿੱਠੀ ਮਿੱਠੀ ਰੁੱਤ) ਵਿਚ (ਮੇਰੇ ਅੰਦਰ ਪ੍ਰਭੂ-ਪਤੀ ਦੇ) ਪਿਆਰ ਦਾ ਉਛਾਲਾ ਆ ਰਿਹਾ ਹੈ (ਮਨ ਤੜਫਦਾ ਹੈ ਕਿ) ਕਿਸੇ ਨਾ ਕਿਸੇ ਤਰ੍ਹਾਂ ਚੱਲ ਕੇ ਪ੍ਰਭੂ-ਪਤੀ ਨੂੰ ਮਿਲਾਂ। ਮੇਰੇ ਮਨ ਵਿਚ ਮੇਰੇ ਤਨ ਵਿਚ ਪ੍ਰਭੂ ਦੇ ਦਰਸ਼ਨ ਦੀ ਬੜੀ ਪਿਆਸ ਲੱਗੀ ਹੋਈ ਹੈ (ਚਿੱਤ ਲੋਚਦਾ ਹੈ ਕਿ) ਕੋਈ (ਉਸ ਪਤੀ ਨੂੰ) ਲਿਆ ਕੇ ਮੇਲ ਕਰਾ ਦੇਵੇ। (ਇਹ ਸੁਣ ਕੇ ਕਿ) ਸੰਤ ਜਨ ਪ੍ਰੇਮ ਵਧਾਣ ਵਿਚ ਸਹੈਤਾ ਕਰਿਆ ਕਰਦੇ ਹਨ, ਮੈਂ ਉਹਨਾਂ ਦੀ ਚਰਨੀਂ ਲੱਗੀ ਹਾਂ। (ਹੇ ਮਾਂ!) ਪ੍ਰਭੂ ਤੋਂ ਬਿਨਾ ਸੁਖ ਆਨੰਦ ਨਹੀਂ ਮਿਲ ਸਕਦਾ (ਕਿਉਂਕਿ ਸੁਖ-ਆਨੰਦ ਦੀ) ਹੋਰ ਕੋਈ ਥਾਂ ਹੀ ਨਹੀਂ।

ਜਿਨ੍ਹਾਂ (ਵਡ-ਭਾਗੀਆਂ) ਨੇ ਪ੍ਰਭੂ-ਪਿਆਰ ਦਾ ਸੁਆਦ (ਇਕ ਵਾਰੀ) ਚੱਖ ਲਿਆ ਹੈ (ਉਹਨਾਂ ਨੂੰ ਮਾਇਆ ਦੇ ਸੁਆਦ ਭੁੱਲ ਜਾਂਦੇ ਹਨ, ਮਾਇਆ ਵੱਲੋਂ) ਉਹ ਰੱਜ ਜਾਂਦੇ ਹਨ, ਆਪਾ ਭਾਵ ਛੱਡ ਕੇ ਉਹ ਸਦਾ ਅਰਦਾਸਾਂ ਕਰਦੇ ਰਹਿੰਦੇ ਹਨ—ਹੇ ਪ੍ਰਭੂ! ਸਾਨੂੰ ਆਪਣੇ ਲੜ ਲਾਈ ਰੱਖ।

ਜਿਸ ਜੀਵ-ਇਸਤ੍ਰੀ ਨੂੰ ਪ੍ਰਭੂ ਖਸਮ ਨੇ ਆਪਣੇ ਨਾਲ ਮਿਲਾ ਲਿਆ ਹੈ, ਉਹ (ਉਸ ਮਿਲਾਪ ਵਿਚੋਂ) ਵਿੱਛੜ ਕੇ ਹੋਰ ਕਿਸੇ ਥਾਂ ਨਹੀਂ ਜਾਂਦੀ, (ਕਿਉਂਕਿ) ਹੇ ਨਾਨਕ (ਉਸ ਨੂੰ ਨਿਸਚਾ ਆ ਜਾਂਦਾ ਹੈ ਕਿ ਸਦੀਵੀ ਸੁਖ ਵਾਸਤੇ) ਪ੍ਰਭੂ ਦੀ ਸਰਨ ਤੋਂ ਬਿਨਾ ਹੋਰ ਕੋਈ ਥਾਂ ਨਹੀਂ ਹੈ ਉਹ ਸਦਾ ਪ੍ਰਭੂ ਦੀ ਸਰਨ ਪਈ ਰਹਿੰਦੀ ਹੈ।

ਅੱਸੂ (ਦੀ ਮਿੱਠੀ ਮਿੱਠੀ ਰੁੱਤ) ਵਿਚ ਉਹ ਜੀਵ-ਇਸਤ੍ਰੀਆਂ ਸੁਖ ਵਿਚ ਵੱਸਦੀਆਂ ਹਨ, ਜਿਨ੍ਹਾਂ ਉੱਤੇ ਪਰਮਾਤਮਾ ਦੀ ਕਿਰਪਾ ਹੁੰਦੀ ਹੈ।੮।

■

*ਸੰਪਾਦਕੀ...*

# ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਵਿਲੱਖਣਤਾ

ਸੰਸਾਰ ਅੰਦਰ ਕਿੰਨੇ ਹੀ ਧਰਮ ਹਨ ਤੇ ਇਨ੍ਹਾਂ ਧਰਮਾਂ ਦੇ ਆਪਣੇ-ਆਪਣੇ ਪਵਿੱਤਰ ਧਰਮ ਗ੍ਰੰਥ ਵੀ ਹਨ। ਧਰਮ ਗ੍ਰੰਥ ਹੀ ਧਰਮ ਦੀ ਵਿਰਾਸਤ ਦਾ ਫਖ਼ਰ ਹੁੰਦੇ ਹਨ। ਇਨ੍ਹਾਂ ਧਰਮ ਗ੍ਰੰਥਾਂ ਵਿੱਚ ਧਰਮ ਦੇ ਪੈਗ਼ੰਬਰਾਂ, ਪੀਰਾਂ ਜਾਂ ਗੁਰੂਆਂ ਦੇ ਇਲਹਾਮੀ ਪੈਗ਼ਾਮ ਹੁੰਦੇ ਹਨ। ਇਸ ਲਈ ਧਰਮ ਗ੍ਰੰਥਾਂ ਜਾਂ ਧਰਮ ਦੇ ਬਾਨੀਆਂ ਤੋਂ ਬਿਨਾਂ ਧਰਮ ਦੀ ਹੋਂਦ ਨੂੰ ਕਿਆਸ ਨਹੀਂ ਕੀਤਾ ਜਾ ਸਕਦਾ। ਧਰਮ ਬਾਨੀਆਂ ਦੇ ਪ੍ਰਵਚਨਾਂ ਨੂੰ ਲੰਮੇਰੇ ਸਮਿਆਂ ਲਈ ਧਰਮ ਦੇ ਅਨੁਯਾਈਆਂ ਤਕ ਪਹੁੰਚਾਉਣ ਅਤੇ ਸਦੀਵੀ ਤੌਰ 'ਤੇ ਧਰਮ ਨਾਲ ਜੋੜ ਕੇ ਰੱਖਣ ਵਾਸਤੇ ਧਰਮ ਗ੍ਰੰਥ ਹੀ ਰਸਤਾ ਨਿਰਧਾਰਤ ਕਰਦੇ ਹਨ। ਇਨ੍ਹਾਂ ਪਵਿੱਤਰ ਧਰਮ ਗ੍ਰੰਥਾਂ ਕਰਕੇ ਹੀ ਸੈਂਕੜੇ, ਹਜ਼ਾਰਾਂ ਸਾਲ ਪੁਰਾਣੀ ਧਰਮ ਦੀ ਵਿਰਾਸਤ ਨੂੰ ਸਾਂਭ ਕੇ ਰੱਖਿਆ ਜਾ ਸਕਦਾ ਹੈ। ਜਿਹੜੇ ਧਰਮਾਂ ਨੇ ਧਰਮ ਗ੍ਰੰਥਾਂ ਦੀ ਵਿਰਾਸਤ ਨੂੰ ਸੰਭਾਲਣ ਵਿੱਚ ਅਸਮਰੱਥਾ ਪ੍ਰਗਟਾਈ ਹੈ, ਉਹ ਆਪਣੀ ਹੋਂਦ ਗਵਾ ਬੈਠੇ ਹਨ ਜਾਂ ਗਵਾ ਸਕਦੇ ਹਨ।

ਧਰਮ ਗ੍ਰੰਥਾਂ ਦੇ ਇਤਿਹਾਸ ਸੰਬੰਧੀ ਅਧਿਐਨ ਕਰਨ ਉਪਰੰਤ ਇਹ ਗੱਲ ਸਾਹਮਣੇ ਆਉਂਦੀ ਹੈ ਕਿ ਉਨ੍ਹਾਂ ਧਰਮ ਗ੍ਰੰਥਾਂ ਨੂੰ (ਸ੍ਰੀ ਗੁਰੂ ਗ੍ਰੰਥ ਸਾਹਿਬ ਤੋਂ ਬਿਨਾਂ) ਕਿਸੇ ਵੀ ਧਰਮ ਦੇ ਬਾਨੀ ਦੁਆਰਾ ਆਪ ਜਾਂ ਆਪਣੀ ਦੇਖ-ਰੇਖ ਵਿੱਚ ਸੰਪਾਦਤ ਨਹੀਂ ਕੀਤਾ ਗਿਆ, ਬਲਕਿ ਇਹ ਧਰਮ ਗ੍ਰੰਥ ਉਨ੍ਹਾਂ ਦੇ ਚੇਲਿਆਂ ਦੁਆਰਾ ਜਾਂ ਅਨੁਯਾਈਆਂ ਦੀ ਸਿਮਰਤੀ ਵਿੱਚੋਂ ਬਾਅਦ 'ਚ ਹੋਂਦ ਵਿੱਚ ਆਏ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਧਰਮ ਗ੍ਰੰਥਾਂ ਵਿੱਚੋਂ ਇੱਕ ਵਿਲੱਖਣ ਧਰਮ ਗ੍ਰੰਥ ਹਨ, ਧਰਮ ਗ੍ਰੰਥਾਂ ਦੇ ਇਤਿਹਾਸ ਵਿੱਚ ਸ੍ਰੀ ਆਦਿ ਗ੍ਰੰਥ ਸਾਹਿਬ (ਸ੍ਰੀ ਗੁਰੂ ਗ੍ਰੰਥ ਸਾਹਿਬ) ਅਜਿਹੇ ਧਰਮ ਗ੍ਰੰਥ ਹਨ ਜਿਨ੍ਹਾਂ ਦੀ ਸੰਪਾਦਨਾ ਸ੍ਰੀ ਗੁਰੂ ਅਰਜਨ ਦੇਵ ਜੀ ਨੇ ਆਪਣੀ ਰਹਿਨੁਮਾਈ ਵਿੱਚ ਭਾਈ ਗੁਰਦਾਸ ਜੀ ਤੋਂ ਲਿਖਾਰੀ ਦੀ ਸੇਵਾ ਲੈ ਕੇ ਆਪ ਕਰਵਾਈ। ਇਸ ਪਾਵਨ ਪਵਿੱਤਰ ਸ੍ਰੀ ਆਦਿ ਗ੍ਰੰਥ ਸਾਹਿਬ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ, ਸ੍ਰੀ ਅੰਮ੍ਰਿਤਸਰ ਵਿਖੇ ਭਾਦੋਂ ਸੁਦੀ ਏਕਮ, ੧੬੦੪ ਈ. ਨੂੰ ਪਹਿਲਾ ਪ੍ਰਕਾਸ਼ ਕੀਤਾ ਅਤੇ ਗੁਰੂ-ਘਰ ਦੇ ਅਨਿੰਨ ਸੇਵਕ ਬ੍ਰਹਮ ਗਿਆਨੀ ਬਾਬਾ ਬੁੱਢਾ ਜੀ ਨੂੰ ਇਸ ਦੀ ਸਾਂਭ ਸੰਭਾਲ ਲਈ ਪਹਿਲਾ ਗ੍ਰੰਥੀ ਨਿਯੁਕਤ ਕੀਤਾ। ਫਿਰ ੧੭੦੬ ਈ. ਨੂੰ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਆਪਣੀ ਰਹਿਨੁਮਾਈ ਵਿੱਚ ਭਾਈ ਮਨੀ ਸਿੰਘ ਜੀ ਤੋਂ ਲਿਖਾਰੀ ਦੀ ਸੇਵਾ ਲੈ ਕੇ ਦਮਦਮਾ ਸਾਹਿਬ (ਤਲਵੰਡੀ ਸਾਬੋ) ਦੇ ਪਵਿੱਤਰ ਅਸਥਾਨ 'ਤੇ ਸ੍ਰੀ ਆਦਿ ਗ੍ਰੰਥ ਸਾਹਿਬ ਵਿੱਚ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਜੀ ਦੀ ਬਾਣੀ ਦਰਜ ਕਰਕੇ ਸੰਪੂਰਨਤਾ ਬਖ਼ਸ਼ੀ। ਦਸਵੇਂ ਪਾਤਸ਼ਾਹ ਜੀ ਨੇ ਆਪਣਾ ਅੰਤਿਮ ਸਮਾਂ ਨਜ਼ਦੀਕ ਜਾਣਕੇ ਸ੍ਰੀ ਅਬਿਚਲ ਨਗਰ ਨਾਂਦੇੜ ਹਜ਼ੂਰ ਸਾਹਿਬ ਵਿਖੇ ਗੁਰੂ ਗ੍ਰੰਥ ਤੇ ਗੁਰੂ ਪੰਥ ਨੂੰ ਗੁਰਿਆਈ ਬਖ਼ਸ਼ਕੇ ਸਮੁੱਚੇ ਸਿੱਖ ਜਗਤ ਨੂੰ ਸਦੀਵ ਕਾਲ ਲਈ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਤਾਬਿਆ ਕੀਤਾ।

ਉਪਰੋਕਤ ਅਨੁਸਾਰ ਹੋਰ ਕਿਸੇ ਵੀ ਧਰਮ ਗ੍ਰੰਥ ਨੂੰ ਗੁਰੂ ਦੀ ਪਦਵੀ ਪ੍ਰਾਪਤ ਨਹੀਂ ਹੈ। ਸ੍ਰੀ ਗੁਰੂ ਗ੍ਰੰਥ ਸਾਹਿਬ ਹੀ ਅਜਿਹੇ ਵਿਲੱਖਣ ਧਰਮ ਗ੍ਰੰਥ ਹਨ ਜਿਨ੍ਹਾਂ ਨੂੰ ਗੁਰੂ ਸਾਹਿਬ ਵੱਲੋਂ ਗੁਰੂ ਦੀ ਪਦਵੀ ਪ੍ਰਾਪਤ ਹੈ। ਇਸ ਤੋਂ ਇਲਾਵਾ ਹੋਰ ਕੋਈ ਵੀ ਅਜਿਹਾ ਧਰਮ ਗ੍ਰੰਥ ਨਹੀਂ ਹੈ, ਜਿਸ ਨੂੰ ਤਖ਼ਤ 'ਤੇ ਵਿਰਾਜਮਾਨ ਕੀਤਾ ਜਾਂਦਾ ਹੋਵੇ, ਛਤਰ ਝੁਲਾਏ ਜਾਂਦੇ ਹੋਣ ਤੇ ਚਵਰ ਕੀਤਾ ਜਾਂਦਾ ਹੋਵੇ। ਤੀਜੀ ਗੱਲ

ਇਸ ਪਾਵਨ ਪਵਿੱਤਰ ਗ੍ਰੰਥ ਵਿੱਚ ਕਿਸੇ ਇਕ ਮਹਾਂਪੁਰਸ਼ ਜਾਂ ਗੁਰੂ ਦੀ ਬਾਣੀ ਨਹੀਂ, ਬਲਕਿ ਪਰਮਾਤਮਾ ਪ੍ਰਤੀ ਇਕੋ ਵਿਚਾਰਧਾਰਾ ਵਾਲੇ ਕਈ ਮਹਾਂਪੁਰਸ਼ਾਂ ਦੀ ਬਾਣੀ ਦਰਜ ਹੈ। ਜਿਵੇਂ- ਛੇ ਗੁਰੂ ਸਾਹਿਬਾਨ, ਪੰਦਰਾਂ ਭਗਤ ਸਾਹਿਬਾਨ, ਗਿਆਰਾਂ ਭੱਟ ਸਾਹਿਬਾਨ ਤੇ ਗੁਰੂ-ਘਰ ਦੇ ਤਿੰਨ ਨਿਕਟਵਰਤੀ ਗੁਰਸਿੱਖਾਂ ਦੀ ਬਾਣੀ ਸ਼ਾਮਲ ਹੈ। ਇਹ ਮਹਾਂਪੁਰਸ਼ ਵੱਖ-ਵੱਖ ਸਦੀਆਂ, ਇਲਾਕਿਆਂ ਤੇ ਧਰਮਾਂ ਆਦਿ ਦੇ ਹਨ। ਇਸ ਪਾਵਨ ਗ੍ਰੰਥ ਦੀ ਸੰਰਚਨਾ ਦਾ ਵੱਡਾ ਭਾਗ ਰਾਗਾਂ ਦੀ ਨਿਸ਼ਚਿਤ ਤਰਤੀਬ ਨਿਰਧਾਰਤ ਹੈ ਤੇ ਇਸ ਦੀ ਬਣਤਰ ਤੇ ਪੇਸ਼ ਸਰੋਕਾਰ ਬਹੁਪਰਤੀ ਹਨ ਜਿਸ ਵਿਚ ਇਕੋ ਸਮੇਂ ਮਨੁੱਖ, ਸਮਾਜ, ਧਰਮ ਤੇ ਸਾਹਿਤ ਨਾਲ ਅੰਤਰ-ਸਬੰਧਤ ਹੁੰਦੇ ਹੋਏ ਵੀ ਵਿਸ਼ਵ-ਵਿਆਪੀ ਪਹੁੰਚ ਰੱਖਦੇ ਹਨ। ਇਸ ਵਿਚ ਦਰਜ ਅੱਖਰ-ਅੱਖਰ ਰੱਬੀ ਅਨੁਭਵ ਨਾਲ ਇਕਮਿਕ ਹੋ ਕੇ ਗੁਰੂ ਸਾਹਿਬਾਨ, ਸੰਤਾਂ-ਭਗਤਾਂ ਤੇ ਫਕੀਰਾਂ ਦੀ ਬ੍ਰਹਮ-ਵਿਚਾਰ ਬਣਿਆ ਹੈ। ਭਗਤ ਕਬੀਰ ਜੀ ਕਹਿੰਦੇ ਹਨ- 'ਲੋਗੁ ਜਾਨੈ ਇਹੁ ਗੀਤੁ ਹੈ ਇਹੁ ਤਉ ਬ੍ਰਹਮ ਬੀਚਾਰ' ਭਾਵ ਜਗਤ ਸਮਝਦਾ ਹੈ ਕਿ ਸਤਿਗੁਰੂ ਦਾ ਸ਼ਬਦ (ਕੋਈ ਸਧਾਰਨ ਜਿਹਾ) ਗੀਤ ਹੀ ਹੈ ਪਰ ਇਹ ਤਾਂ ਪਰਮਾਤਮਾ ਦੇ ਗੁਣਾਂ ਦੀ ਵਿਚਾਰ ਹੈ। ਇਹ ਗੱਲ ਵੱਖਰੀ ਹੈ ਕਿ ਗੁਰਬਾਣੀ ਡੂੰਘੀ ਸੂਖਮ ਪ੍ਰਕ੍ਰਿਤੀ ਵਾਲਾ ਪ੍ਰਵਚਨ ਹੈ ਤੇ ਇਸ ਦਾ ਸਹੀ ਉਚਾਰ, ਬੋਧ, ਸੰਚਾਰ ਤੇ ਵਿਆਖਿਆ ਆਦਿ ਕਰਨ ਲਈ ਉਸੇ ਕਿਸਮ ਦੀ ਮਾਨਸਿਕਤਾ, ਵਿਦਵਤਾ, ਦਾਰਸ਼ਨਿਕਤਾ ਤੇ ਅਨੁਸ਼ਰਨ ਦੀ ਜ਼ਰੂਰਤ ਹੁੰਦੀ ਹੈ। ਗੁਰਬਾਣੀ ਰਚਨਹਾਰਿਆਂ ਨੇ ਇਹ ਪੈਗ਼ਾਮ (ਬਾਣੀ) ਆਮ ਲੋਕਾਈ ਦੇ ਭਲੇ ਲਈ ਦਿੱਤਾ ਹੈ ਇਸ ਲਈ ਉਨ੍ਹਾਂ ਨੇ ਲੋਕਧਾਰਾਈ ਆਧਾਰ ਮੁਖ ਰੱਖਿਆ ਹੈ। ਆਮ ਬੋਲ-ਚਾਲ, ਭਾਵ ਲੋਕ ਬੋਲੀ, ਲੋਕ ਕਾਵਿ-ਰੂਪ, ਲੋਕ-ਗੀਤ ਤੇ ਲੋਕ ਪ੍ਰਚਲਿਤ ਦ੍ਰਿਸ਼ਟਾਂਤਾਂ, ਧੁਨੀਆਂ ਤੇ ਰੂਪਕਾਂ ਆਦਿ ਦੀ ਵਰਤੋਂ ਰਾਹੀਂ ਬਾਣੀ ਉਪਦੇਸ਼ਾਂ ਤੇ ਸੰਦੇਸ਼ਾਂ ਨੂੰ ਸੰਚਾਰਿਤ ਕੀਤਾ ਹੈ। ਸ੍ਰੀ ਗੁਰੂ ਗ੍ਰੰਥ ਸਾਹਿਬ ਸਾਰੇ ਧਰਮਾਂ ਦੇ ਲੋਕਾਂ ਨੂੰ ਸਰਬ-ਕਲਿਆਣਕਾਰੀ ਸੰਦੇਸ਼ ਤੇ ਉਪਦੇਸ਼ ਦਿੰਦੇ ਹਨ। ਇਨ੍ਹਾਂ ਦੀ ਪਾਵਨ ਬਾਣੀ ਦਾ ਪਾਠ ਹਰ ਕੋਈ ਗੁਰਮਤਿ ਮਰਯਾਦਾ ਦੀ ਪਾਲਣਾ ਕਰਦਾ ਹੋਇਆ ਕਰ ਸਕਦਾ ਹੈ।

ਧਰਮ ਗ੍ਰੰਥਾਂ ਦੀ ਲੜੀ ਵਿੱਚ ਸਿੱਖ ਧਰਮ ਦੇ ਪਵਿੱਤਰ ਗ੍ਰੰਥ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ, ਜਿੱਥੇ ਸਿੱਖ ਧਰਮ, ਦਰਸ਼ਨ, ਸਾਹਿਤ ਤੇ ਸਿੱਖ ਸਭਿਆਚਾਰ ਦੀ ਅਨਮੋਲ ਵਿਰਾਸਤ ਹਨ, ਉੱਥੇ ਇਹ ਦੂਸਰੇ ਧਰਮਾਂ ਦੇ ਲੋਕਾਂ ਨੂੰ ਵੀ ਆਪਣੇ ਧਰਮ-ਕਰਮ ਵਿਚ ਪਰਪੱਕ ਰਹਿਣ ਦਾ ਉਪਦੇਸ਼ ਦਿੰਦੇ ਹਨ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ *'ਅੰਜਨ ਮਾਹਿ ਨਿਰੰਜਨਿ ਰਹੀਐ ਜੋਗ ਜੁਗਤਿ ਇਵ ਪਾਈਐ'* ਭਾਵ ਸੰਸਾਰ ਰੂਪੀ ਮਾਇਆ ਦੇ ਮੋਹ ਦੀ ਕਾਲਖ ਵਿਚ ਰਹਿੰਦਿਆਂ ਹੋਇਆਂ ਵੀ ਮਾਇਆ ਤੋਂ ਨਿਰਲੇਪ ਪ੍ਰਭੂ ਵਿਚ ਜੁੜੇ ਰਹਿਣ ਦਾ ਮਾਰਗ ਦਰਸ਼ਨ ਕਰਦਾ ਹੈ ਜਿਸ ਨਾਲ ਜੀਵ ਦਾ ਲੋਕ ਤੇ ਪਰਲੋਕ ਦੋਹੇ ਸਵਰ ਜਾਂਦੇ ਹਨ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਕੁਲ ਲੋਕਾਈ ਨੂੰ ਸਰਬ ਸਾਂਝਾ ਤੇ ਕਲਿਆਣਕਾਰੀ ਉਪਦੇਸ਼ ਦਿੰਦੇ ਹਨ। ■

# ਥਾਪਿਆ ਲਹਿਣਾ ਜੀਵਦੇ ਗੁਰਿਆਈ ਸਿਰਿ ਛਤ੍ਰ ਫਿਰਾਇਆ

-ਸ. ਨਵਜੋਤ ਸਿੰਘ*

ਸ੍ਰੀ ਗੁਰੂ ਨਾਨਕ ਦੇਵ ਜੀ ਦੇ 'ਅੰਗ' ਲਗ ਕੇ ਗੁਰੂ ਅੰਗਦ ਦੇਵ ਜੀ ਬਣੇ ਭਾਈ ਲਹਿਣਾ ਜੀ ਦਾ ਜਨਮ ਭਾਈ ਫੇਰੂ ਮੱਲ ਜੀ ਦੇ ਗ੍ਰਹਿ ਵਿਖੇ, ਮਾਤਾ ਸਭਰਾਈ ਜੀਦੀ ਕੁੱਖੋਂ ੫ ਵੈਸਾਖ ਸੰਮਤ ੧੫੬੧ (੩੧ ਮਾਰਚ ੧੫੦੪) ਨੂੰ ਪਿੰਡ ਮੱਤੇ ਦੀ ਸਰਾਂ ਜ਼ਿਲ੍ਹਾ ਮੁਕਤਸਰ ਵਿਖੇ ਹੋਇਆ। ਮੱਤੇ ਦੀ ਸਰਾਂ ਦੇ ਚੌਧਰੀ ਤਖ਼ਤ ਮੱਲ ਦੀ ਭੈਣ ਬੀਬੀ ਭਰਾਈ ਜੀ ਖਡੂਰ ਸਾਹਿਬ ਵਿਆਹੀ ਹੋਈ ਸੀ, ਉਸੇ ਨੇ ਭਾਈ ਲਹਿਣਾ ਜੀ (ਗੁਰੂ ਅੰਗਦ ਦੇਵ ਜੀ) ਦਾ ਵਿਆਹ ਨੇੜਲੇ ਪਿੰਡ ਸੰਘਰ ਦੇ ਦੇਵੀ ਚੰਦ ਜੀ ਦੀ ਸਪੁੱਤਰੀ ਮਾਤਾ ਖੀਵੀ ਜੀ ਨਾਲ ਕਰਵਾ ਦਿੱਤਾ। ਫਿਰੋਜ਼ਪੁਰ ਦੀ ਹਕੂਮਤ ਵਿਚ ਖਜਾਨਚੀ ਅਤੇ ਲੇਖਾਕਾਰ ਦੇ ਚੰਗੇ ਅਹੁਦੇ 'ਤੇ ਕੰਮ ਕਰਦੇ ਭਾਈ ਫੇਰੂ ਮੱਲ ਜੀ ਨੇ ਰਾਜਨੀਤਿਕ ਉੱਥਲ-ਪੁੱਥਲ ਦੇ ਚਲਦਿਆਂ ਪੱਕੇ ਤੌਰ 'ਤੇ ਖਡੂਰ ਸਾਹਿਬ ਵਿਖੇ ਨਿਵਾਸ ਕੀਤਾ। ਇਥੇ ਆ ਕੇ ਉਨ੍ਹਾਂ ਸ਼ਾਹੂਕਾਰੇ ਦਾ ਕੰਮ ਸ਼ੁਰੂ ਕੀਤਾ। ਪਿਤਾ ਦੇ ਅਕਾਲ ਚਲਾਣੇ ਤੋਂ ਬਾਦ ਪਿਤਾ-ਪੁਰਖੀ ਪਰੰਪਰਾ ਨੂੰ ਨਿਭਾਉਂਦਿਆਂ ਭਾਈ ਲਹਿਣਾ ਜੀ ਦੇਵੀ ਦਾ ਸੰਗ ਲੈ ਕੇ ਦਰਸ਼ਨਾ ਨੂੰ ਜਾਂਦੇ ਸਨ। ਇਕ ਦਿਨ ਅੰਮ੍ਰਿਤ ਵੇਲੇ ਭਾਈ ਜੋਧ ਜੀ ਤੋਂ ਸ੍ਰੀ ਗੁਰੂ ਨਾਨਕ ਦੇਵ ਜੀ ਬਾਣੀ ਸ੍ਰਵਣ ਕਰਕੇ ਮਨ ਬਾਣੀ ਦੇ ਰਚਨਾਕਾਰ ਵੱਲ ਖਿੱਚਿਆ ਗਿਆ। ਕਰਤਾਰਪੁਰ ਸਾਹਿਬ ਵਿਖੇ ਗੁਰੂ ਸਾਹਿਬ ਦੇ ਦਰਸ਼ਨ ਉਪਰੰਤ ਭਾਈ ਲਹਿਣਾ ਜੀ ਮਨਦਾ ਗੁਰੂ-ਚਰਨਾਂ ਵਿਚ ਟਿਕ ਗਿਆ। ਗੁਰਬਾਣੀ ਕੀਰਤਨ ਅਤੇ ਗੁਰ-ਉਪਦੇਸ਼ ਨੂੰ ਉਨ੍ਹਾਂ ਨੇ ਆਪਣੇ ਜੀਵਨ ਦਾ ਮਾਰਗ ਬਣਾ ਲਿਆ ਅਤੇ ਗੁਰੂ ਸਾਹਿਬ ਦੇ ਹਜ਼ੂਰ ਸੇਵਾ ਅਤੇ ਉਨ੍ਹਾਂ ਦੇ ਹਰੇਕ ਹੁਕਮ ਨੂੰ ਸੱਤ ਕਰਕੇ ਮੰਨਣਾ ਉਨ੍ਹਾਂ ਦਾ ਜੀਵਨ ਢੰਗ ਬਣ ਗਿਆ।

ਸ੍ਰੀ ਗੁਰੂ ਨਾਨਕ ਦੇਵ ਜੀ ਪ੍ਰਤੀ ਉਨ੍ਹਾਂ ਦੇ ਅਨਿਨ ਸੇਵਾ ਭਾਵ ਦਾ ਪ੍ਰਮਾਣ ਬਣਦੀਆਂ ਅਨੇਕਾਂ ਸਾਖੀਆਂ ਪ੍ਰਾਪਤ ਹੁੰਦੀਆਂ ਹਨ। ਚਾਹੇ ਉਹ ਸ੍ਰੀ ਗੁਰੂ ਨਾਨਕ ਦੇਵ ਜੀ ਵਲੋਂ ਦਿੱਤੇ ਕਿੱਕਰ ਤੋਂ ਮਠਿਆਈ ਝਾੜਨ ਦੇ ਹੁਕਮ ਦੀ ਪਾਲਣਾ ਹੋਵੇ, ਅੱਧੀ ਰਾਤ ਨੂੰ ਗੁਰੂ ਸਾਹਿਬ ਦੇ ਬਸਤਰ ਧੋ ਕੇ ਲਿਆਉਣ ਦੀ ਪ੍ਰੀਖਿਆ ਹੋਵੇ ਜਾਂ ਨਦੀਨ ਦੀ ਪੰਡ ਚੁੱਕਣ ਦਾ ਕਾਰਜ ਹੋਵੇ। ਇਹ ਸਾਰੀਆਂ ਸਾਖੀਆਂ ਅਸਲ ਵਿਚ ਇਸੇ ਸਿਧਾਂਤ ਦੀ ਵਿਆਖਿਆ ਸਨ ਕਿ ਗੁਰੂ ਦੇ ਹੁਕਮ ਵਿਚ ਤਰਕ-ਵਿਤਰਕ ਦੀ ਕੋਈ ਥਾਂ ਨਹੀਂ, ਸਗੋਂ ਇਥੇ ਕੇਵਲ ਪੂਰਨ ਭਰੋਸਾ ਅਤੇ ਨਿਰਛਲ ਪ੍ਰੇਮ ਹੀ, ਗੁਰੂ ਕਿਰਪਾ ਦਾ ਪਾਤਰ ਬਣਾਉਣ ਵਾਲਾ ਸਾਧਨ ਹੈ। ਸ੍ਰੀ ਗੁਰੂ ਨਾਨਕ ਦੇਵ ਜੀ ਨੇ ਆਪਣੇ ਵਲੋਂ ਚਲਾਏ ਨਿਰਮਲ ਪੰਥ ਲਈ ਭਾਈ ਲਹਿਣਾ ਜੀ ਨੂੰ ਯੋਗ ਵਾਰਿਸ ਜਾਣਦਿਆਂ ੧੫੩੯ ਈ. ਵਿਚ ਗੁਰਿਆਈ ਉਨ੍ਹਾਂ ਨੂੰ ਸੌਂਪ ਕੇ ਆਪਣਾ ਅੰਗ ਹੀ ਬਣਾ ਲਿਆ ਅਤੇ ਉਨ੍ਹਾਂ ਦਾ ਨਾਮ ਭਾਈ ਲਹਿਣੇ ਤੋਂ (ਗੁਰੂ) ਸ੍ਰੀ ਅੰਗਦ ਦੇਵ ਜੀ ਕਰ ਦਿੱਤਾ।

ਸ੍ਰੀ ਗੁਰੂ ਅੰਗਦ ਦੇਵ ਜੀ ਨੇ ਸਿੱਖ ਧਰਮ ਨੂੰ ਸੰਗਠਿਤ ਰੂਪ ਪ੍ਰਦਾਨ ਕਰਨ ਦੇ ਕਾਰਜ ਵਿਚ ਮਹੱਤਵਪੂਰਨ ਯੋਗਦਾਨ ਪਾਇਆ। ਉਨ੍ਹਾਂ ਨੇ ਜਿਥੇ ਸ੍ਰੀ ਗੁਰੂ ਨਾਨਕ ਦੇਵ ਜੀ ਵਲੋਂ ਸਿੱਖ ਧਰਮ ਦੇ ਵਿਕਾਸ ਹਿੱਤ ਆਰੰਭੇ ਸੰਸਥਾਈ ਕਾਰਜਾਂ ਲੰਗਰ, ਸੰਗਤ-ਪੰਗਤ ਅਤੇ ਧਰਮਸਾਲ ਆਦਿਕ ਨੂੰ ਹੋਰ ਸੁਦ੍ਰਿੜਤਾ ਨਾਲ

*ਪਿੰਡ ਤੇ ਡਾਕ. ਖਡੂਰ ਸਾਹਿਬ, ਜ਼ਿਲ੍ਹਾ ਤਰਨ ਤਾਰਨ। ਮੋ: ੯੭੨੮੯-੭੦੨੮੦

ਅਗਾਂਹ ਵਧਾਇਆ, ਉਥੇ ਨਵੇਂ ਕਾਰਜਾਂ ਮੱਲ ਅਖਾੜਾ, ਗੁਰਮੁਖੀ ਲਿਪੀ ਅਤੇ ਜਨਮਸਾਖੀ ਦੀ ਸੰਪਾਦਨਾ ਆਦਿ ਕਾਰਜਾਂ ਦੀ ਅਧਾਰਸ਼ਿਲਾ ਵੀ ਰੱਖੀ, ਜੋ ਸਿਧਾਂਤਕ ਅਤੇ ਵਿਵਹਾਰਕ ਦੋਵਾਂ ਪੱਖਾਂ ਤੋਂ ਵਿਸ਼ੇਸ਼ ਮਹੱਤਤਾ ਦੀਆਂ ਧਾਰਨੀ ਹਨ। ਗੁਰੂ ਸਾਹਿਬ ਦੇ ਸਮਕਾਲ ਦੌਰਾਨ ਰਾਜਨੀਤਿਕ, ਸਮਾਜਿਕ, ਧਾਰਮਿਕ ਆਦਿ ਹਰੇਕ ਪੱਧਰ 'ਤੇ ਹਾਲਾਤ ਪ੍ਰਤੀਕੂਲ ਸਨ। ਰਾਜਨੀਤਿਕ ਪੱਧਰ 'ਤੇ ਦੇਸ਼ ਅਸਥਿਰਤਾ ਦਾ ਸਾਹਮਣਾ ਕਰ ਰਿਹਾ ਸੀ ਤਾਂ ਸਮਾਜਿਕ ਅਤੇ ਧਾਰਮਿਕ ਪੱਧਰ 'ਤੇ ਪਖੰਡਵਾਦ, ਜਾਤ, ਰੰਗ, ਵਰਣ, ਧਾਰਮਿਕ ਵਿਸ਼ਵਾਸਾਂ ਦੀ ਵੱਖਰਤਾ ਦਾ ਬੋਲਬਾਲਾ ਸੀ। ਅਜਿਹੇ ਹਾਲਾਤਾਂ ਵਿਚ ਸ੍ਰੀ ਗੁਰੂ ਅੰਗਦ ਦੇਵ ਜੀ ਵਲੋਂ ਸਥਾਪਿਤ ਅਤੇ ਪ੍ਰਸਾਰਿਤ ਚਾਰ ਮਾਰਗ ਲੰਗਰ, ਸੰਗਤ, ਮੱਲ ਅਖਾੜਾ ਸਾਹਿਬ ਅਤੇ ਗੁਰਮੁਖੀ ਲਿਪੀ ਅਸਲ ਵਿਚ ਮਨੁੱਖ ਦੇ ਆਦਰਸ਼ ਜੀਵਨ-ਜਾਂਚ ਲਈ ਚਾਰ ਅਹਿਮ ਜੀਵਨ-ਸਿਧਾਂਤਾਂ ਦਾ ਵਿਵਹਾਰਕ ਸਰੂਪ ਸਨ। ਇਹ ਚਾਰ ਸਿੱਧਾਂਤ ਸਨ: ਜੀਵਨ ਲਈ ਆਹਾਰ ਦਾ ਮਹੱਤਵ (ਲੰਗਰ), ਜੀਵਨ ਵਿਚ ਸਭ ਲਈ ਸਮਾਨਤਾ ਦਾ ਹੱਕ (ਸੰਗਤ), ਜੀਵਨ ਵਿਚ ਸਵੈ-ਸੰਭਾਲ ਅਤੇ ਤੰਦਰੁਸਤੀ ਤੇ ਸਰੀਰਕ ਬਲ ਦਾ ਮਹੱਤਵ (ਮੱਲ ਅਖਾੜਾ) ਅਤੇ ਮਨੁੱਖਾ ਜੀਵਨ ਨੂੰ ਸਾਰਥਕ ਬਣਾਉਣ ਲਈ ਗਿਆਨ ਦਾ ਮਹੱਤਵ (ਗੁਰਮੁਖੀ ਲਿਪੀ)। ਤਤਕਾਲੀ ਧਾਰਮਿਕ ਵਿਚਾਰਧਾਰਾਵਾਂ ਵਿਚ ਆਹਾਰ ਦਾ ਤਿਆਗ ਕਰ ਫਾਕੇ ਕੱਟਣ ਅਤੇ ਸਰੀਰ ਨੂੰ ਕਸ਼ਟ ਦੇ ਕੇ ਬ੍ਰਹਮ ਗਿਆਨ ਪ੍ਰਾਪਤ ਕਰਨ ਦਾ ਮਾਰਗ ਬਹੁਤ ਪ੍ਰਚਲਿਤ ਸੀ, ਨਾਲ ਹੀ ਜਾਤੀ-ਪ੍ਰਥਾ ਦੇ ਚਲਦਿਆਂ ਭੋਜਨ ਦੀ ਵੰਡ ਵੀ ਜਾਤ ਅਨੁਸਾਰ ਸੀ। ਨਿਮਨ ਜਾਤ ਅਤੇ ਵਰਗ ਦੇ ਲੋਕ ਸੰਤੁਲਿਤ ਆਹਾਰ ਤੋਂ ਵਾਂਝੇ ਰਹਿ ਜਾਂਦੇ ਸਨ। ਅਜਿਹੇ ਵਿਚ ਗੁਰੂ ਸਾਹਿਬ ਦੁਆਰਾ ਭੋਜਨ ਅਤੇ ਸਰੀਰ ਦੀ ਦੇਖਭਾਲ ਨੂੰ ਸੰਸਾਰਿਕ ਜੀਵਨ ਦੇ ਇਕ ਮਹੱਤਵਪੂਰਨ ਅੰਗ ਵਜੋਂ ਸਥਾਪਿਤ ਕੀਤਾ। ਕਿਉਂਕਿ ਅਧਿਆਤਮਕ ਉਨਤੀ ਭਾਂਜਵਾਦ ਦੀ ਜਗ੍ਹਾ ਨਿਰਲੇਪਤਾ ਵਿਚੋਂ ਹੁੰਦੀ ਹੈ। ਇਸ ਲਈ ਪਹਿਲਾਂ ਸਰੀਰਕ ਲੋੜਾਂ ਦੀ ਪੂਰਤੀ ਵੀ ਉਨੀ ਹੀ ਜ਼ਰੂਰੀ ਸੀ ਜਿੰਨਾਂ ਅਧਿਆਤਮਕ ਚਿੰਤਨ।

ਗੁਰਮੁਖੀ ਨੂੰ ਸ੍ਰੀ ਗੁਰੂ ਅੰਗਦ ਦੇਵ ਜੀ ਨੇ ਕਰਤਾਰਪੁਰ ਸਾਹਿਬ ਵਿਖੇ ਸ੍ਰੀ ਗੁਰੂ ਨਾਨਕ ਦੇਵ ਜੀ ਦੀ ਹਜ਼ੂਰੀ ਵਿਚ ਵਿਉਂਤਿਆ ਅਤੇ ਖਡੂਰ ਸਾਹਿਬ ਆ ਕੇ ਇਸ ਦੇ ਪ੍ਰਚਾਰ-ਪ੍ਰਸਾਰ ਦਾ ਕਾਰਜ ਆਰੰਭ ਕੀਤਾ। ਇਸ ਤਰ੍ਹਾਂ ਖਡੂਰ ਸਾਹਿਬ ਦਾ ਗੁਰਮੁਖੀ ਨਾਲ ਬਹੁਤ ਨੇੜੇ ਦਾ ਸੰਬੰਧ ਹੈ। ਸਿੱਖ ਇਤਿਹਾਸ ਵਿਚ ਜ਼ਿਕਰ ਆਉਂਦਾ ਹੈ ਕਿ ਗੁਰੂ ਸਾਹਿਬ ਬੱਚਿਆਂ ਲਈ ਗੁਰਮੁਖੀ ਦੀ ਸਿਖਲਾਈ ਦਾ ਕਾਰਜ ਖ਼ੁਦ ਅਧਿਆਪਕ ਬਣ ਕੇ ਖਡੂਰ ਸਾਹਿਬ ਧਰਮਸ਼ਾਲ ਵਿਚ ਕਰਦੇ ਸਨ। ਇਹ ਕਾਰਜ ਸਿੱਖ ਅਕਾਦਮਿਕਤਾ ਦੀ ਨੀਂਹ ਸਿੱਧਹੋਇਆ। ਗੁਰਮੁਖੀ ਲਿਪੀ ਪ੍ਰਤੀ ਗੁਰੂ ਸਾਹਿਬ ਦੀ ਰੁਚੀ ਅਸਲ ਵਿੱਚ ਸਿੱਖਾਂ ਅੰਦਰ ਬਿਬੇਕ, ਗਿਆਨ ਅਤੇ ਆਪਾ ਪੜ੍ਹਨ ਅਤੇ ਵਿਚਾਰਨ ਦੇ ਗੁਣ ਪੈਦਾ ਕਰਨ ਦੀ ਦੂਰ-ਦ੍ਰਿਸ਼ਟਤਾ ਸੀ। ਧਾਰਮਿਕ ਗ੍ਰੰਥਾਂ ਦੀ ਮਨਚਾਹੀ ਵਿਆਖਿਆ ਦੁਆਰਾ ਫੈਲੇ ਅੰਧਕਾਰ ਦੇ ਖਾਤਮੇ ਦਾ ਇਹੀ ਸਾਧਨ ਸੀ ਕਿ ਸਿੱਖ ਖੁਦ ਪੜ੍ਹ-ਲਿਖ ਸਕਣ ਅਤੇ ਇਸ ਯੋਗ ਹੋਣ ਕਿ ਉਹ ਗਿਆਨ-ਵਿਆਖਿਆ ਲਈ ਕਿਸੇ ਦੂਜੇ ਤੇ ਨਿਰਭਰ ਨਾ ਹੋਣ। ਇਸ ਲਈ ਗੁਰਮੁਖੀ ਲਿਪੀ ਕੇਵਲ ਲਿਖਣ ਦੀ ਮਾਤ੍ਰਾ ਨਾ ਹੋ ਕੇ ਬ੍ਰਹਮ-ਗਿਆਨ ਦਾ ਮਾਰਗ ਸੀ। ਸਿੱਖ ਧਰਮ ਵਿਚ ਸ਼ਬਦ ਦੇ ਅਥਾਹ ਸਤਿਕਾਰਯੋਗ ਸਥਾਨ ਦੀ ਭਾਵਨਾ ਇਥੇ ਵੀ ਕਾਰਜਸ਼ੀਲ ਸੀ। ਸ਼ਬਦ ਗਿਆਨ ਦਾ ਸ੍ਰੋਤ ਹੈ ਅਤੇ ਲਿਪੀ ਸ਼ਬਦ ਨੂੰ ਅੰਕਿਤ ਕਰਨ ਦਾ ਸਾਧਨ, ਇਸੇ ਲਈ ਲਿਪੀ ਦਾ ਅਧਿਆਤਮਕ ਪੱਖੋਂ ਮਹਤਤਾ, ਸ਼ਬਦ ਦੇ ਸਮਾਂਤਰ ਹੀ ਸਮਝੀ ਜਾ ਸਕਦੀ ਹੈ। ਸ੍ਰੀ ਗੁਰੂ ਨਾਨਕ ਦੇਵ ਜੀ ਵਲੋਂ ਗੁਰਮੁਖੀ ਦੇ ਇਕ ਅੱਖਰ 'ੳ' ਨੂੰ ਮਾਤ੍ਰਾਬੱਧ ਕਰਕੇ ਅਥਾਹ ਬ੍ਰਹਮ-ਗਿਆਨ ਦੇ ਕੂੰਜੀਵਤ ਰੂਪ ੴ ਵਜੋਂ ਪਰਿਭਾਸ਼ਿਤ ਕਰਨਾ, ਗੁਰਮੁਖੀ ਲਿਪੀ ਦਾ ਅਧਿਆਤਮਕ ਮਹੱਤਵ ਸਪੱਸ਼ਟ ਕਰਦਾ ਹੈ। ਸਿੱਖ ਧਰਮ ਵਿਚ ਗੁਰਮੁਖੀ ਕੇਵਲ ਲਿਪੀ ਨਹੀਂ ਸਗੋਂ ਇਕ ਸਮੁੱਚਾ ਗਿਆਨ-ਸਰੂਪ ਸੰਕਲਪਿਕ ਘੇਰਾ ਹੈ, ਜਿਸ ਦਾ ਹਰੇਕ ਅੱਖਰ ਆਪਣੇ ਆਪ ਵਿਚ ਸਿੱਖ ਧਰਮ ਦੀ ਵਿਚਾਰਧਾਰਾ

ਦੇ ਕਿਸੇ ਨਾ ਕਿਸੇ ਪੱਖ ਨੂੰ ਸਮੋਈ ਬੈਠਾ ਹੈ। ਸ੍ਰੀ ਗੁਰੂ ਨਾਨਕ ਦੇਵ ਜੀ ਵਲੋਂ ਅਤੇ ਸ੍ਰੀ ਗੁਰੂ ਅਮਰਦਾਸ ਜੀ ਵਲੋਂ ਆਸਾ ਰਾਗ ਵਿਚ'ਪਟੀ' ਦੇ ਸਿਰਲੇਖ ਹੇਠ ਰਚਿਤ ਬਾਣੀਆਂ ਇਸਦਾ ਪ੍ਰਮਾਣ ਹਨ। ਉਦਾਹਰਣ ਵਜੋਂ ਜਦੋਂ ਸ੍ਰੀ ਗੁਰੂ ਨਾਨਕ ਦੇਵ ਜੀ *'ਸਸੈ ਸੋਇ ਸ੍ਰਿਸਟਿ ਜਿਨਿ ਸਾਜੀ ਸਭਨਾ ਸਾਹਿਬੁ ਏਕੁ ਭਇਆ॥'* ਦਾ ਉਚਾਰ ਸਿਰਜਦੇ ਹਨ ਤਾਂ ਸਪਸ਼ਟ ਰੂਪ ਵਿਚ ਉਹ ਇਕ 'ਸਸੈ' ਦੇ ਅੱਖਰ ਦੁਆਰਾ ਸਮੁੱਚੇ ਸੰਸਾਰ ਨੂੰ ਸਾਜਣ ਵਾਲੇ ਸਰਵ-ਵਿਆਪਕ ਅਕਾਲ-ਪੁਰਖ ਦੀ ਸੰਕਲਪਨਾ ਸਿਰਜ ਰਹੇ ਹਨ।

੨੦੨੨ ਤੋਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵਲੋਂ ਸ੍ਰੀ ਗੁਰੂ ਅੰਗਦ ਦੇਵ ਜੀ ਦੇ ਗੁਰਿਆਈ ਦਿਵਸ ਨੂੰ 'ਗੁਰਮੁਖੀ ਦਿਵਸ' ਵਜੋਂ ਮਨਾਉਣ ਦਾ ਮਤਾ ਪਾਸ ਕੀਤਾ ਹੈ। ਹਰ ਸਾਲ ਕਾਰ ਸੇਵਾ ਖਡੂਰ ਸਾਹਿਬ, ਨਿਹੰਗ ਜਥੇਬੰਦੀਆਂ ਅਤੇ ਲੋਕਲ ਗੁਰਦੁਆਰਾ ਕਮੇਟੀਆਂ ਆਦਿ ਵੱਲੋਂ ਸੰਗਤ ਦੇ ਸਹਿਯੋਗ ਨਾਲ ਸ੍ਰੀ ਗੁਰੂ ਅੰਗਦ ਦੇਵ ਜੀ ਦਾ ਗੁਰਿਆਈ ਦਿਵਸ ਸ਼ਰਧਾ ਅਤੇ ਉਤਸ਼ਾਹ ਨਾਲ ਮਨਾਇਆ ਜਾਂਦਾ ਹੈ।

■

# ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਸਹਿਜ ਪ੍ਰਵਿਰਤੀ ਦੀ ਮਹਾਨਤਾ

*-ਸ. ਜਗਜੀਤ ਸਿੰਘ**

ਸ੍ਰੀ ਗੁਰੂ ਗ੍ਰੰਥ ਸਾਹਿਬ ਦਾ ਸੰਪਾਦਨ: ਸ੍ਰੀ ਗੁਰੂ ਗ੍ਰੰਥ ਸਾਹਿਬ ਦਾ ਸੰਪਾਦਨ ਸ੍ਰੀ ਗੁਰੂ ਅਰਜਨ ਦੇਵ ਜੀ ਨੇ ੧੬੦੪ ਈ: ਵਿਚ ਸੰਪੂਰਨ ਕੀਤਾ। ਬਾਣੀ ਦੀ ਸੰਭਾਲ ਦਾ ਕੰਮ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਸਮੇਂ ਤੋਂ ਹੀ ਗੁਰੂ ਜੀ ਅਤੇ ਉਨ੍ਹਾਂ ਦੇ ਕੁਝ ਸ਼ਰਧਾਲੂ ਸਿੱਖਾਂ ਦੁਆਰਾ ਅਰੰਭ ਹੋ ਚੁੱਕਾ ਸੀ। ਸ੍ਰੀ ਗੁਰੂ ਨਾਨਕ ਦੇਵ ਜੀ ਦੀ ਰਚਨਾ ਉਨ੍ਹਾਂ ਤੋਂ ਇਲਾਵਾਂ ਉਨ੍ਹਾਂ ਦੇ ਕਈ ਸ਼ਰਧਾਲੂ ਸਿੱਖ ਵੀ ਨਾਲ-ਨਾਲ ਲਿਖਦੇ ਜਾਂਦੇ ਸਨ। ਪੁਰਾਤਨ ਜਨਮ ਸਾਖੀ ਦੀ ਗਵਾਹੀ ਅਨੁਸਾਰ ਕੁਝ ਲਿਖਾਰੀ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪਾਸ ਹਰ ਸਮੇਂ ਮੌਜੂਦ ਹੁੰਦੇ ਸਨ, ਜੋ ਉਨ੍ਹਾਂ ਦੀ ਬਾਣੀ ਨੂੰ ਲਿਖਦੇ ਸਨ। ਪੁਰਾਤਨ ਜਨਮ ਸਾਖੀ ਵਿਚ ਸ੍ਰੀ ਗੁਰੂ ਨਾਨਕ ਦੇਵ ਨਾਲ ਵੱਖ-ਵੱਖ ਸਮੇਂ ਰਹੇ ਲਿਖਾਰੀਆਂ ਵਿੱਚੋਂ ਮਨਸੁੱਖ, ਸੈਦੋ, ਸੀਹਾ, ਹਸੂ ਅਤੇ ਝਾੜੂ ਆਦਿਕ ਲਿਖਾਰੀਆਂ ਦਾ ਵਰਣਨ ਮਿਲਦਾ ਹੈ। ਗਿਆਨੀ ਪ੍ਰਤਾਪ ਸਿੰਘ ਨੇ ਪੁਰਾਤਨ ਜਨਮ ਸਾਖੀ ਦੇ ਹਵਾਲੇ "ਮਨਸੁਖ ਤੀਨ ਬਰਸ ਬਾਬੇ ਕੋਲ ਰਿਹਾ ਗੁਰੂ ਬਾਬੇ ਦੀ ਬਾਣੀ ਬਹੁਤ ਲਿਖਿਆ ਸੂ। ਪੋਥੀਆਂ ਲਿਖ ਲੀਤੀਆ"[੧] ਅਨੁਸਾਰ ਇਹ ਨਿਰਣਾ ਦਿੱਤਾ ਹੈ ਕਿ "ਭਾਈ ਮਨਸੁਖ ਗੁਰਬਾਣੀ ਲਿਖਣ ਵਾਲਾ ਪਹਿਲਾ ਸਿੱਖ ਹੋਇਆ ਹੈ।"[੨] ਸ੍ਰੀ ਗੁਰੂ ਨਾਨਕ ਦੇਵ ਜੀ ਨੇ ਦੱਖਣ ਦੀ ਉਦਾਸੀ ਸਮੇਂ ਸਰੇਵੜੇ ਨਾਲ ਵਿਚਾਰ ਵਟਾਂਦਰਾ ਕਰਦਿਆਂ ਜੋ ਬਾਣੀ (ਮਾਝ ਦੀ ਵਾਰ) ਰਚੀ ਸੀ। ਉਸ ਨੂੰ ਭਾਈ ਸੈਦੋ ਨੇ ਲਿਖਿਆ ਸੀ "ਤਿਤੁ ਮਹਲਿ ਬਿਸਮਾਦਿ ਵਿਚਿ ਧਨਾਸਰੀ ਦੇਸ ਏਹ ਵਾਰੁ ਹੋਈ ਸਾਪੂਰਨ ਮਾਝ ਕੀ ਤਦਹੁ ਸੈਦੋ ਘੇਹੋ ਲਿਖੀ ਸੰਪੂਰਨੁ ਪੜਣੀ।"[੩] ਸਿੱਧਾਂ ਨਾਲ ਹੋਈ ਗੋਸ਼ਟਿ ਸਮੇਂ ਜੋ ਬਾਣੀ (ਸਿਧ ਗੋਸਟਿ) ਸ੍ਰੀ ਗੁਰੂ ਨਾਨਕ ਦੇਵ ਜੀ ਨੇ ਉਚਾਰੀ ਸੀ, ਉਸ ਨੂੰ ਵੀ ਭਾਈ ਸੈਦੋ ਨੇ ਲਿਖਿਆ "ਬਾਣੀ ਸੈਦੋ ਜਟ ਜਾਤ ਘੇਹੋ ਲਿਖੀ"।[੪] ਪ੍ਰੋ. ਸਾਹਿਬ ਸਿੰਘ[੫] ਨੇ ਭਾਈ ਗੁਰਦਾਸ ਦੀਆਂ ਵਾਰਾਂ ਵਿਚਲੇ *"ਪੁਛਨਿ ਫੋਲਿ ਕਿਤਾਬ ਨੋ ਹਿੰਦੂ ਵਡਾ ਕਿ ਮੁਸਲਮਾਨੋਈ"*[੬] ਦੇ ਆਧਾਰ 'ਤੇ ਇਹ ਨਿਰਣਾ ਦਿੱਤਾ ਹੈ ਕਿ ਸ੍ਰੀ ਗੁਰੂ ਨਾਨਕ ਦੇਵ ਜੀ ਆਪਣੀ ਬਾਣੀ ਆਪ ਸੰਭਾਲ ਕੇ ਰੱਖਦੇ ਸਨ। ਉਹ ਕਿਤਾਬ ਜਿਸ ਵੱਲ ਭਾਈ ਗੁਰਦਾਸ ਜੀ ਨੇ ਸੰਕੇਤ ਕੀਤਾ ਹੈ, ਉਹ ਸੰਤਾਂ-ਭਗਤਾਂ ਅਤੇ ਸ੍ਰੀ ਗੁਰੂ ਨਾਨਕ ਦੇਵ ਜੀ ਦੀ ਆਪਣੀ ਮੌਲਿਕ ਬਾਣੀ ਦਾ ਸੰਗ੍ਰਹਿ ਸੀ। ਮੱਕੇ ਦੀ ਯਾਤਰਾ ਸਮੇਂ ਭਾਈ ਗੁਰਦਾਸ ਜੀ ਨੇ ਸ੍ਰੀ ਗੁਰੂ ਨਾਨਕ ਦੇਵ ਜੀ ਪਾਸ ਪੁਸਤਕ ਹੋਣ ਦੀ ਪ੍ਰੋੜ੍ਹਤਾ ਇੱਕ ਹੋਰ ਥਾਂ ਵੀ ਕੀਤੀ ਹੈ:

*ਆਸਾ ਹਥਿ ਕਿਤਾਬ ਕਛਿ ਕੂਜਾ ਬਾਂਗ ਮੁਸੱਲਾ ਧਾਰੀ।* *(ਵਾਰ ੧:੩੨)*

ਸ੍ਰੀ ਗੁਰੂ ਨਾਨਕ ਦੇਵ ਜੀ ਵੱਖ-ਵੱਖ ਦੇਸ਼ਾਂ ਦੀ ਲੰਮੀ ਪ੍ਰਚਾਰ-ਯਾਤਰਾ (ਉਦਾਸੀਆਂ) ਸਮੇਂ ਬਹੁਤ ਸਾਰੇ ਪਹੁੰਚੇ ਹੋਏ ਸੰਤਾਂ, ਭਗਤਾਂ, ਸੂਫੀ-ਫਕੀਰਾਂ ਅਤੇ ਮਹਾਂਪੁਰਖਾਂ ਨੂੰ ਮਿਲੇ। ਜਿਹੜੀ ਬਾਣੀ ਗੁਰਮਤਿ ਆਸ਼ਿਆਂ ਦੇ ਅਨੁਕੂਲ ਸੀ ਉਸ ਨੂੰ ਗੁਰੂ ਜੀ ਇਕੱਤਰ ਕਰਦੇ ਜਾਂਦੇ ਸਨ। ਭਾਈ ਗੁਰਦਾਸ ਜੀ ਦੇ ਕਿਤਾਬ ਦੇ ਸੰਕੇਤ ਤੋਂ ਅਤੇ ਸ੍ਰੀ ਗੁਰੂ ਨਾਨਕ ਦੇਵ ਜੀ ਦੀ ਬਾਣੀ ਅਤੇ ਭਗਤ ਬਾਣੀ ਦੀਆਂ ਕਈ ਤੁਕਾਂ ਦੀ

**ਪਿੰਡ ਤੇ ਡਾਕ ਮਾਣੂੰਪੁਰ, ਤਹਿ: ਸਮਰਾਲਾ, ਜ਼ਿਲ੍ਹਾ ਲੁਧਿਆਣਾ -੧੪੧੪੦੧, ਮੋ: ੮੧੪੬੫-੮੬੬੯੦*

ਅੰਦਰਲੀ ਸਾਂਝ ਅਤੇ ਉਨ੍ਹਾਂ ਦੇ ਤੁਲਨਾਤਮਕ ਅਧਿਐਨ[੭] ਤੋਂ ਇਹ ਗੱਲ ਸਪੱਸ਼ਟ ਹੈ ਕਿ ਗੁਰਗੱਦੀ ਰਸਮ ਸਮੇਂ ਸੰਗ੍ਰਹਿ ਕੀਤੀ ਸਾਰੀ ਬਾਣੀ ਉਤਰਾਧਿਕਾਰੀ ਨੂੰ ਦੇ ਦਿੱਤੀ ਜਾਂਦੀ ਸੀ। ਪੁਰਾਤਨ ਜਨਮ ਸਾਖੀ ਦੇ ਇਸ ਵਾਕ "ਤਿਤੁ ਮਹਲਿ ਹੋ ਸ਼ਬਦ ਹੋਆ, ਸੋ ਪੋਥੀ ਜੁਬਾਨਿ ਗੁਰੂ ਅੰਗਦ ਜੋਗ ਮਿਲੀ।"[੮] ਤੋਂ ਵੀ ਸਾਡੇ ਮਤ ਦੀ ਪੁਸ਼ਟੀ ਹੁੰਦੀ ਹੈ। ਇਹ ਪੋਥੀ ਸ੍ਰੀ ਗੁਰੂ ਨਾਨਕ ਦੇਵ ਜੀ ਦੀ ਆਪਣੀ ਬਾਣੀ ਅਤੇ ਹੋਰ ਭਗਤ ਸਾਹਿਬਾਨ ਦੀ ਬਾਣੀ ਦਾ ਸੰਗ੍ਰਹਿ ਸੀ। ਬਾਣੀ ਸਿਰਜਣ ਅਤੇ ਬਾਣੀ ਸੰਭਾਲ ਦਾ ਪ੍ਰਵਾਹ ਸ੍ਰੀ ਗੁਰੂ ਅਰਜਨ ਦੇਵ ਜੀ ਤਕ ਨਿਰੰਤਰ ਚੱਲਦਾ ਰਿਹਾ। ਸ੍ਰੀ ਗੁਰੂ ਅਰਜਨ ਦੇਵ ਜੀ ਪਾਸ *"ਪੀਊ ਦਾਦੇ ਕਾ ਖੋਲਿ ਡਿਠਾ ਖਜਾਨਾ॥ ਤਾ ਮੇਰੈ ਮਨਿ ਭਇਆ ਨਿਧਾਨਾ॥"*[੯] ਦੇ ਅਨੁਸਾਰ ਪਿਉ ਦਾਦੇ ਦੇ ਖਜ਼ਾਨੇ ਦੇ ਰੂਪ ਵਿਚ ਆਪਣੇ ਤੋਂ ਪੂਰਵਵਰਤੀ ਗੁਰੂ ਸਾਹਿਬਾਨ ਅਤੇ ਭਗਤ ਸਾਹਿਬਾਨ ਦੀ ਬਾਣੀ ਸੁਰੱਖਿਅਤ ਸੀ। ਸ੍ਰੀ ਗੁਰੂ ਅਰਜਨ ਦੇਵ ਜੀ ਨੇ ਆਪਣੀ ਬਾਣੀ ਸਮੇਤ ਭਗਤ ਸਾਹਿਬਾਨ ਅਤੇ ਗੁਰੂ ਸਾਹਿਬਾਨ ਦੀ ਬਾਣੀ ਨੂੰ ਰਾਗਾਂ ਅਨੁਸਾਰ ਤਰਤੀਬ-ਬਧ (ਸੰਪਾਦਿਤ) ਕਰ ਕੇ ਪ੍ਰਮਾਣਿਕ ਬਾਣੀ ਜਾਂ ਸੱਚੀ ਬਾਣੀ ਦਾ ਸੰਗ੍ਰਹਿ ਸ੍ਰੀ ਗੁਰੂ ਗ੍ਰੰਥ ਸਾਹਿਬ ਦੇ ਰੂਪ ਵਿਚ ਤਿਆਰ ਕੀਤਾ।

**ਭਗਤ ਸਾਹਿਬਾਨ ਦੀ ਨਾਮ-ਸਾਧਨਾ ਜਾਂ ਸਹਿਜ-ਸਾਧਨਾ:-** ਭਗਤ ਸਾਹਿਬਾਨ ਦਾ ਆਦਰਸ਼ ਜੋਗੀਆਂ ਦੀ ਤਰ੍ਹਾਂ ਪ੍ਰਾਣਾਯਾਮ ਕਰ ਕੇ ਨਾੜੀ ਸ਼ੁੱਧੀ ਰਾਹੀਂ ਅਮਰ ਕਾਇਆ ਜਾਂ ਅਮਰਤਾ ਦੀ ਪ੍ਰਾਪਤੀ ਨਹੀਂ ਸੀ। ਉਨ੍ਹਾਂ ਦਾ ਇੱਕ ਤੇ ਕੇਵਲ ਇੱਕ ਆਦਰਸ਼ 'ਸਹਿਜ-ਸਮਾਧੀ' ਦੀ ਪ੍ਰਾਪਤੀ ਸੀ। ਬੇਸ਼ੱਕ ਭਗਤ ਸਾਹਿਬਾਨ ਨੇ ਮਨ ਦੇ ਜਿੱਤਣ ਉੱਤੇ ਬਹੁਤ ਜ਼ੋਰ ਦਿੱਤਾ ਹੈ, ਪਰ ਪ੍ਰਾਣਾਯਾਮ ਕਰ ਕੇ ਮਨ ਦਾ ਸੰਜਮ ਉਨ੍ਹਾਂ ਦਾ ਆਦਰਸ਼ ਨਹੀਂ ਸੀ। ਭਗਤ ਸਾਹਿਬਾਨ ਨਾਮ-ਸਾਧਨਾ ਕਰ ਕੇ ਮਨ ਨੂੰ ਜਿੱਤਦੇ ਸਨ।

ਭਗਤ ਸਾਹਿਬਾਨ ਅਨੁਸਾਰ ਮਨ ਦਾ ਉਲਟਨਾ ਅਰਥਾਤ ਮਨ ਦੀਆਂ ਬਾਹਰਮੁਖੀ ਵਿਸ਼ੈ-ਪੂਰਕ ਪ੍ਰਵਿਰਤੀਆਂ ਦਾ ਤਿਆਗ ਕਰ ਕੇ ਇਸ ਦਾ ਅੰਤਰਮੁਖੀ ਹੋਣਾ ਹੀ ਗੰਗਾ-ਜਮਨਾ ਦਾ ਮਿਲਾਪ ਹੈ। ਇਹ ਹੀ ਇੜਾ ਪਿੰਗਲਾ ਦਾ ਸੰਗਮ ਹੈ। ਮਨ ਦਾ ਉਲਟਨਾ ਹੀ ਛੇ ਚਕ੍ਰ ਭੇਦਨ ਹੈ। ਮਨ ਦਾ ਉਲਟਨਾ ਹੀ ਸੁੰਨ ਅਨੁਰਾਗੀ ਹੋਣਾ ਅਰਥਾਤ ਸਹਿਜ ਅਵਸਥਾ (ਅਫਰ ਅਵਸਥਾ) ਦੀ ਪ੍ਰਾਪਤੀ ਹੋਣਾ ਹੈ। ਭਗਤ ਕਬੀਰ ਜੀ ਗਉੜੀ ਰਾਗ ਵਿਚ ਫੁਰਮਾਨ ਕਰਦੇ ਹਨ:

*-ਉਲਟਿ ਭਈ ਸੁਖ ਸਹਜਿ ਸਮਾਧਿ॥ ਆਪੁ ਪਛਾਨੈ ਆਪੈ ਆਪ॥*
*ਰੋਗੁ ਨ ਬਿਆਪੈ ਤੀਨੌ ਤਾਪ॥੨॥ ਅਬ ਮਨੁ ਉਲਟਿ ਸਨਾਤਨੁ ਹੂਆ॥*
*ਤਬ ਜਾਨਿਆ ਜਬ ਜੀਵਤ ਮੂਆ॥ ਕਹੁ ਕਬੀਰ ਸੁਖਿ ਸਹਜਿ ਸਮਾਵਉ॥*
*ਆਪਿ ਨ ਡਰਉ ਨ ਅਵਰ ਡਰਾਵਉ॥ (ਪੰਨਾ ੩੨੭)*
*-ਐਸੇ ਮਰਹੁ ਜਿ ਬਹੁਰਿ ਨ ਮਰਨਾ॥੨॥ ਉਲਟੀ ਗੰਗਾ ਜਮੁਨ ਮਿਲਾਵਉ॥*
*ਬਿਨੁ ਜਲ ਸੰਗਮ ਮਨ ਮਹਿ ਨ੍ਹਾਵਉ॥ (ਪੰਨਾ ੩੨੭)*

**ਭਗਤ ਸਾਹਿਬਾਨ ਦੀ ਸਹਿਜ**-ਸਾਧਨਾ ਅਤੇ ਨਾਥ ਜੋਗੀਆਂ ਦੀ ਹਠ-ਸਾਧਨਾ ਵਿਚ ਬਹੁਤ ਵੱਡਾ ਅੰਤਰ ਹੈ, ਜਿਸ ਨੂੰ ਡਾ. ਬਲਦੇਵ ਉਪਾਧਿਆਇ ਨੇ ਇਸ ਤਰ੍ਹਾਂ ਰੂਪਮਾਨ ਕੀਤਾ ਹੈ ਕਿ "ਨਾਥ ਮੁਖਤਯਾ ਜੋਗੀ ਹੈ ਅਤੇ ਸੰਤ ਮੁਖਤਯਾ ਭਗਤ ਹਨ। ਇਸ ਦ੍ਰਿਸ਼ਟੀ ਤੋਂ ਜੇਕਰ ਵਿਚਾਰ ਕੀਤਾ ਜਾਵੇ ਤਾਂ ਇਹ ਕਿਹਾ ਜਾ ਸਕਦਾ ਹੈ ਕਿ ਨਾਥਾਂ ਜੋਗੀਆਂ ਦਾ ਰਹੱਸਵਾਦ ਯੋਗਪਰਕ ਹੈ ਅਤੇ ਭਗਤਾਂ ਦਾ ਰਹੱਸਵਾਦ ਭਗਤੀਪਰਕ।" ਸੋ ਭਗਤਾਂ ਦੇ ਨਿਰਗੁਣ ਭਗਤੀ ਮਾਰਗ ਦਾ ਨਾਥ ਜੋਗੀਆਂ ਦੇ ਹਠ ਯੋਗ ਨਾਲ ਕਿਸੇ ਪ੍ਰਕਾਰ ਦਾ ਕੋਈ ਭਾਵੁਕ ਜਾਂ ਬੌਧਿਕ ਸੰਬੰਧ ਨਹੀਂ ਜੋੜਿਆ ਜਾ ਸਕਦਾ।

ਭਗਤ ਸਾਹਿਬਾਨ ਨੇ ਸਹਿਜ ਦੀ ਵਰਤੋਂ ਸਹਜ, ਸਹਜੁ, ਸਹਜਿ, ਸਹਜ-ਸੁਭਾਇ, ਸਹਜ-ਧੁਨਿ, ਸਹਜ-ਸੁੰਨ, ਸੁੰਨ-ਸਹਜ, ਸਹਜ-ਅਨੰਦ, ਸਹਜ-ਸਮਾਧਿ ਆਦਿਕ ਰੂਪ ਵਿਚ ਕੀਤੀ ਹੈ। ਸ੍ਰੀ ਗੁਰੂ ਗ੍ਰੰਥ

ਸਾਹਿਬ ਤੋਂ ਬਾਹਰਲੇ ਸੰਤਾਂ ਨੇ ਸਹਜ-ਸੁੰਦਰੀ, ਸਹਜ-ਸਿੱਧੀ, ਸਹਜ-ਨੈਰਾਤਮਾ ਆਦਿਕ ਦਾ ਵਰਣਨ ਵੀ ਕੀਤਾ ਹੈ। ਸਹਿਜ ਦੀ ਵਿਉਂਤਪਤੀ ਮੂਲਕ ਅਰਥਾਂ ਅਨੁਸਾਰ ਸਹਿਜ ਕਿਸੇ ਵੀ ਪਦਾਰਥ ਦਾ ਆਪਣਾ ਨੈਸਰਗਿਕ (ਸੁਭਾਵਿਕ) ਰੂਪ ਹੈ। ਰਿਗਵੇਦ ਤੋਂ ਲੈ ਕੇ ਹੁਣ ਤਕ ਸਹਜ ਅਨੇਕਾਂ ਧਰਮਾਂ, ਸਾਧਨਾ-ਪੱਧਤੀਆਂ ਅਤੇ ਵਿਚਾਰਧਰਾਵਾਂ ਵਿਚ ਆਪਣੇ ਸਾਧਾਰਨ ਤੇ ਪਰਿਭਾਸ਼ਕ ਅਰਥਾਂ ਵਿਚ ਪ੍ਰਯੋਗ ਹੋਣ ਤੇ ਬਾਵਜੂਦ ਮੂਲ ਤੌਰ 'ਤੇ ਨੈਸਰਗਿਕ, ਸੁਭਾਵਿਕ ਅਤੇ ਪ੍ਰਕ੍ਰਿਤਕ ਆਦਿ ਅਰਥਾਂ ਦਾ ਹੀ ਸੰਕੇਤਕ ਰਿਹਾ ਹੈ। ਭਗਤਾਂ ਨੇ ਕਈ ਸਥਲਾਂ ਉੱਤੇ ਸਹਿਜ ਦਾ ਅਰਥ ਸਾਧਨਾ ਦੀ ਨੈਸਰਗਿਕ-ਪ੍ਰਵਿਰਤੀ ਅਰਥਾਤ ਸੁਭਾਵਿਕ ਸਾਧਨਾਂ ਤੋਂ ਲਿਆ ਹੈ। ਉਨ੍ਹਾਂ ਆਪਣੀ ਸਾਧਨਾ ਦਾ ਆਧਾਰ ਸਹਿਜ-ਸੁਭਾਵਿਕ ਨਾਮ ਸਿਮਰਨ ਨੂੰ ਬਣਾ ਕੇ ਹਠ ਯੋਗੀ ਸਾਧਨਾ ਤੋਂ ਇਸ ਨੂੰ ਨਿਖੇੜਿਆ ਹੈ। ਸਾਧਨਾ ਦੀ ਸਹਿਜਤਾ, ਸੁਭਾਵਿਕਤਾ ਅਤੇ ਸਰਲਤਾ ਹੀ ਭਗਤਾਂ ਦੀ ਸਹਿਜ ਸਾਧਨਾ ਦਾ ਪ੍ਰਮੁੱਖ ਲੱਛਣ ਹੈ। ਸਹਿਜ ਸਾਧਨਾ ਦਾ ਆਧਾਰ ਸਹਜੇ ਹੀ ਬਿਨ੍ਹਾਂ ਕਿਸੇ ਕਸ਼ਟ ਤੋਂ, ਨਿਰਯਤਨ ਸਹਿਜ-ਸੁਭਾਵਿਕ ਨਾਮ ਸਿਮਰਨ ਕਰਨਾ ਹੈ।

**ਸ੍ਰੀ ਗੁਰੂ ਗ੍ਰੰਥ ਸਾਹਿਬ ਅੰਦਰ ਸਹਿਜ ਅਵਸਥਾ:** 'ਸਹਿਜ' ਦੀ ਪ੍ਰਾਪਤੀ ਦੀ ਅਵਸਥਾ ਹੀ ਸਹਿਜ-ਅਵਸਥਾ ਹੈ। ਇਹ ਜੀਵ ਆਤਮਾ ਦੀ ਪਰਮਾਤਮਾ ਨਾਲ ਅਭੇਦਤਾ ਅਤੇ ਲਿਵਲੀਨਤਾ ਦੀ ਅਵਸਥਾ ਹੈ। ਇਹ ਆਤਮਿਕ-ਅਡੋਲਤਾ ਵਾਲੀ ਅਛੁਰ ਅਵਸਥਾ ਹੈ। ਭਗਤ ਸਾਹਿਬਾਨ ਨੇ ਸਹਿਜ ਅਵਸਥਾ ਨੂੰ ਕਲਾਲਿਨ ਨਾਲ ਉਪਮਾ ਦਿੱਤੀ ਹੈ। ਸਹਿਜ ਅਵਸਥਾ ਇਕ ਕਲਾਲਿਨ ਦੀ ਤਰ੍ਹਾਂ ਹੈ, ਜੋ ਸਾਧਕ ਨੂੰ ਨਾਮ-ਅਨੰਦ ਦੇ ਕੇ ਅਨੰਦਿਤ ਕਰਦੀ ਹੈ। ਦੁਨਿਆਵੀ ਕਲਾਲਿਨ ਦਾ ਦਾਰੂ-ਨਸ਼ਾ ਖੰਡਿਤ, ਦ੍ਵੈਤਵਾਦੀ ਅਤੇ ਭਿੰਨ ਭੰਗਰ ਹੈ, ਪਰ ਸਹਿਜ ਕਲਾਲਿਨ ਦਾ ਨਸ਼ਾ ਅਖੰਡ, ਦ੍ਵੈਤ ਅਤੇ ਸਦੀਵੀ ਹੈ:

*ਗਗਨਿ ਰਸਾਲ ਚੁਐ ਮੇਰੀ ਭਾਠੀ॥ ਸੰਚਿ ਮਹਾ ਰਸੁ ਤਨੁ ਭਇਆ ਕਾਠੀ॥੧॥*
*ਉਆ ਕਉ ਕਹੀਐ ਸਹਜ ਮਤਵਾਰਾ॥*
*ਪੀਵਤ ਰਾਮ ਰਸੁ ਗਿਆਨ ਬੀਚਾਰਾ॥੧॥ਰਹਾਉ॥*
*ਸਹਜ ਕਲਾਲਨਿ ਜਉ ਮਿਲਿ ਆਈ॥ ਆਨੰਦਿ ਮਾਤੇ ਅਨਦਿਨੁ ਜਾਈ॥੨॥*
*ਚੀਨਤ ਚੀਤੁ ਨਿਰੰਜਨ ਲਾਇਆ॥ ਕਹੁ ਕਬੀਰ ਤੌ ਅਨਭਉ ਪਾਇਆ॥ (ਪੰਨਾ ੩੨੮)*

ਵੱਡੇ ਭਾਗਾਂ ਨਾਲ ਜਿਸ ਮਨੁੱਖ ਦੀ ਸੁਰਤ ਪ੍ਰਭੂ-ਚਰਨਾਂ ਵਿਚ ਜਾ ਜੁੜਦੀ ਹੈ ਅਰਥਾਤ ਜਿਸ ਦੀ ਹਰੀ ਨਾਲ ਲਿਵ ਲੱਗ ਜਾਂਦੀ ਹੈ, ਉਸ ਨੂੰ ਆਤਮਿਕ-ਅਡੋਲਤਾ ਵਾਲੀ ਸਹਿਜ ਸਮਾਧੀ ਦੀ ਪ੍ਰਾਪਤੀ ਹੋ ਜਾਂਦੀ ਹੈ:

*ਸਹਜ ਸਮਾਧਿ ਉਪਾਧਿ ਰਹਤ ਹੋਇ ਬਡੇ ਭਾਗਿ ਲਿਵ ਲਾਗੀ॥ (ਪੰਨਾ ੧੧੦੬)*

ਗਿਆਨ ਅਤੇ ਸਹਿਜ ਅਨੰਦ ਦੋਹਾਂ ਦਾ ਆਧਾਰ 'ਸਹਿਜ' ਹੈ। ਸਹਿਜ-ਅਵਸਥਾ ਦੀ ਪ੍ਰਾਪਤੀ ਨਾਲ ਸਹਿਜ ਗਿਆਨ ਦੀ ਪ੍ਰਾਪਤੀ ਸੁਤੇਸਿਧ ਹੋ ਜਾਂਦੀ ਹੈ। ਮਾਇਆ ਦਾ ਭੁਲੇਵਾਂ ਜਾਂ ਭੁਲੇਖਾ ਦੂਰ ਹੋ ਕੇ ਸਹਿਜ ਗਿਆਨ ਦਾ ਪ੍ਰਕਾਸ਼ ਹੋ ਜਾਂਦਾ ਹੈ:

*-ਭਰਮੁ ਭੁਲਾਵਾ ਵਿਚਹੁ ਜਾਇ॥ ਉਪਜੈ ਸਹਜੁ ਗਿਆਨ ਮਤਿ ਜਾਗੈ॥*
*ਗੁਰ ਪ੍ਰਸਾਦਿ ਅੰਤਰਿ ਲਿਵ ਲਾਗੈ॥ (ਪੰਨਾ ੯੨)*
*-ਸਹਜ ਸਮਾਨੋ ਤ ਭਰਮ ਭਾਜ॥ (ਪੰਨਾ ੧੧੯੫)*

ਮੱਤ ਜਾਗਣ ਦਾ ਗਿਆਨ ਕੋਈ ਦੁਨਿਆਵੀ, ਬੌਧਿਕ ਜਾਂ ਕਿਤਾਬੀ ਗਿਆਨ ਨਹੀਂ, ਸਗੋਂ ਇਹ ਸਹਿਜ ਗਿਆਨ ਹੈ। ਨਿਰਾ ਸਿਧਾਂਤ ਬ੍ਰਹਮ ਦਾ ਗਿਆਨ ਨਹੀਂ ਕਰਵਾ ਸਕਦਾ, ਕਿਉਂਕਿ ਸਿਧਾਂਤ ਦਾ ਆਧਾਰ ਬੁੱਧੀਵਾਦ ਹੈ।

ਡਾ. ਬੜਥਵਾਲ ਨੇ 'ਸਹਿਜ' ਦਾ ਅਰਥ ''ਪ੍ਰਾਤਿਭ ਗਿਆਨ'' ਕੀਤਾ ਹੈ। ਸਹਿਜ-ਅਵਸਥਾ ਵਿਚਲਾ

ਗਿਆਨ ਬੁੱਧੀ ਦਾ ਗਿਆਨ ਨਹੀਂ, ਕਿਉਂਕਿ ਬੁੱਧੀ ਦਾ ਗਿਆਨ ਬੁੱਧੀ ਵਾਂਗ ਹੀ ਸੀਮਿਤ ਹੈ। ਪਰ ਪ੍ਰਾਤਿਭ ਗਿਆਨ ਜਾਂ ਸਹਿਜ ਗਿਆਨ ਸੀਮਾ-ਰਹਿਤ ਅਨੰਤ ਗਿਆਨ ਹੈ। ਸਹਿਜ ਅਵਸਥਾ ਵਿਚ ਬੁੱਧੀ ਸਹਜ ਅਧੀਨ ਹੋ ਕੇ ਚੱਲਦੀ ਹੈ। ਹੁਣ ਇਹ ਇਕਾਈ ਨੂੰ ਖੰਡਿਤ ਨਹੀਂ ਕਰਦੀ ਅਤੇ ਨਾ ਹੀ ਵਖਰੇਵੇਂ ਪਾਉਂਦੀ ਹੈ। ਮਨੁੱਖੀ ਬੁੱਧੀ ਸਾਰੇ ਦਵੰਦਾਂ ਅਤੇ ਵਿਤਕਰਿਆਂ ਦਾ ਕਾਰਨ ਹੈ। ਇਸ ਦੀ ਪ੍ਰਕ੍ਰਿਤੀ ਵਿਸ਼ਲੇਸ਼ਣਮਈ ਹੈ। ਇਹ ਕਿਸੇ ਏਕਤਾ ਨੂੰ ਖੰਡਿਤ ਕਰ ਕੇ ਸਮਝਣ ਦਾ ਯਤਨ ਕਰਦੀ ਹੈ। ਇਹੀ ਕਾਰਨ ਹੈ ਕਿ ਭਗਤ ਸਾਹਿਬਾਨ ਨੇ ਵਿਚਾਰ ਰੂਪੀ ਪੈਰਾਂ (ਬੁੱਧੀ) ਨੂੰ ਸਹਜ-ਅਵਸਥਾ ਰੂਪੀ ਰਕਾਬ ਵਿਚ ਧਰਨ ਦੀ ਸਿਫਾਰਸ਼ ਕੀਤੀ ਹੈ:

*ਅਪਨੈ ਬੀਚਾਰਿ ਅਸਵਾਰੀ ਕੀਜੈ॥ ਸਹਜ ਕੈ ਪਾਵੜੈ ਪਗੁ ਧਰਿ ਲੀਜੈ॥ (ਪੰਨਾ ੩੨੯)*

ਸਹਿਜ-ਅਵਸਥਾ ਜੀਵਨ ਮੁਕਤ ਅਵਸਥਾ ਹੈ। ਬੇਸ਼ੱਕ ਸਹਿਜ ਪ੍ਰਕ੍ਰਿਤੀ ਅਕੱਥ ਹੈ, ਪਰ ਫਿਰ ਵੀ ਭਗਤ ਸਾਹਿਬਾਨ ਨੇ ਇਸ ਨੂੰ ਕਥਨ ਦੀ ਕੋਸ਼ਿਸ਼ ਕੀਤੀ ਹੈ।

ਸਹਿਜ ਅਵਸਥਾ ਦਾ ਧਾਰਨੀ ਮਨੁੱਖ ਪਰਮਾਤਮਾ ਸਮਾਨ ਹੁੰਦਾ ਹੈ। ਅਜਿਹੇ ਮਨੁੱਖ ਨੂੰ ਸੰਤਾਂ 'ਸਹਜ-ਮਤਵਾਰਾ' ਤੇ 'ਮੂਰਤਿ-ਭਗਵਾਨ' ਕਿਹਾ ਹੈ। 'ਸਹਜ-ਮਤਵਾਰਾ' ਉਸਤਤ-ਨਿੰਦਾ, ਮਾਨ-ਅਭਿਮਾਨ ਆਦਿਕ ਸੰਸਾਰਕ ਦਵੰਦਾਂ ਤੋਂ ਪਰੇ ਹੁੰਦਾ ਹੈ। ਉਸ ਲਈ ਦੁੱਖ, ਸੁਖ, ਕੰਚਨ ਤੇ ਲੋਹਾ ਇਕ ਸਮਾਨ ਹੁੰਦੇ ਹਨ। ਸ੍ਰੀ ਗੁਰੂ ਨਾਨਕ ਦੇਵ ਜੀ ਨੇ ਅਜਿਹੇ ਮਨੁੱਖ ਦੇ ਸੰਕਲਪ ਨੂੰ ਵਾਰ-ਵਾਰ ਗੁਰਮੁਖ ਰਾਹੀਂ ਮੂਰਤੀਮਾਨ ਕੀਤਾ ਹੈ। ਭਗਤ ਸਾਹਿਬਾਨ ਨੇ 'ਸਹਜ ਮਤਵਾਰੇ' ਅਤੇ 'ਮੂਰਤਿ-ਭਗਵਾਨ' ਦੇ ਇਹ ਗੁਣ-ਲੱਛਣ ਉਲੀਕੇ ਹਨ:

*-ਉਸਤਤਿ ਨਿੰਦਾ ਦੋਊ ਬਿਬਰਜਿਤ ਤਜਹੁ ਮਾਨੁ ਅਭਿਮਾਨਾ॥*
*ਲੋਹਾ ਕੰਚਨੁ ਸਮ ਕਰਿ ਜਾਨਹਿ ਤੇ ਮੂਰਤਿ ਭਗਵਾਨਾ॥ (ਪੰਨਾ ੧੧੨੩)*
*-ਗਗਨਿ ਰਸਾਲ ਚੁਐ ਮੇਰੀ ਭਾਠੀ॥*
*ਸੰਚਿ ਮਹਾ ਰਸੁ ਤਨੁ ਭਇਆ ਕਾਠੀ॥੧॥*
*ਉਆ ਕਉ ਕਹੀਐ ਸਹਜ ਮਤਵਾਰਾ॥*
*ਪੀਵਤ ਰਾਮ ਰਸੁ ਗਿਆਨ ਬੀਚਾਰਾ॥ (ਪੰਨਾ ੩੨੮)*

ਪਰ ਅਜਿਹਾ 'ਸਹਜ-ਮਤਵਾਰਾ' ਜਾਂ 'ਜੀਵਨ-ਮੁਕਤ' ਸੰਸਾਰ ਵਿਚ ਕੋਈ ਵਿਰਲਾ ਹੀ ਹੁੰਦਾ ਹੈ, ਕਿਉਂਕਿ ਪ੍ਰਭੂ-ਮਾਰਗ ਬੜਾ ਬਿਖੜਾ ਹੈ। ਮਨੁੱਖ ਦੀ ਪਰਮ-ਲੋਚਾ ਸਵੈ-ਪੂਰਨਤਾ ਅਤੇ ਸੱਚ ਦੀ ਪ੍ਰਾਪਤੀ ਰਹੀ ਹੈ। ਸੰਤਾਂ ਨੇ ਮਨੁੱਖ ਦੀ ਇਸ ਪਰਮ ਚਿੰਤਾ ਦੀ ਸਮੱਸਿਆ ਨੂੰ ਛੁਹਿਆ ਹੀ ਨਹੀਂ, ਸਗੋਂ ਇਸ ਦਾ ਹੱਲ ਵੀ ਦੱਸਿਆ ਹੈ। ਭਗਤ ਸਾਹਿਬਾਨ ਨੇ ਸਹਿਜ-ਅਨੰਦ ਅਨੁਭੂਤੀ ਨੂੰ ਮਨੁੱਖ ਦਾ ਪਰਮ ਆਦਰਸ਼ ਮੰਨਿਆ ਹੈ। ਸਹਿਜ ਅਨੰਦ ਦੇ ਪਰਸਪਰ ਸੰਬੰਧਾਂ ਬਾਰੇ ਵੀ ਭਗਤ ਸਾਹਿਬਾਨ ਦੀ ਬਾਣੀ ਵਿਚ ਚਰਚਾ ਹੋਈ ਹੈ। ਸਹਿਜ ਅਤੇ ਅਨੰਦ ਦਾ ਸੰਬੰਧ ਅਨਿੱਖੜ੍ਹ ਹੈ। ਦੋਹਾਂ ਨੂੰ ਇਕ ਦੂਜੇ ਤੋਂ ਨਿਖੇੜਿਆ ਨਹੀਂ ਜਾ ਸਕਦਾ। ਸਹਿਜ ਅਨੰਦ ਤੇ ਅਨੰਦ ਸਹਿਜ ਹੈ। ਭਗਤ ਸਾਹਿਬਾਨ ਨੇ 'ਸਹਿਜ ਅਨੁਭਵ' ਨੂੰ 'ਅਨੰਦ ਅਨੁਭਵ' ਨਾਲ ਜੋੜਿਆ ਹੈ:

*ਮਰਨੋ ਮਰਨੁ ਕਹੈ ਸਭੁ ਕੋਈ॥ ਸਹਜੇ ਮਰੈ ਅਮਰੁ ਹੋਇ ਸੋਈ॥੨॥*
*ਕਹੁ ਕਬੀਰ ਮਨਿ ਭਇਆ ਅਨੰਦਾ॥ ਗਇਆ ਭਰਮੁ ਰਹਿਆ ਪਰਮਾਨੰਦਾ॥ (ਪੰਨਾ ੩੨੭)*

## ਸ੍ਰੋਤ ਸੂਚੀ:

੧. ਡਾ. ਰਤਨ ਸਿੰਘ (ਜੱਗੀ) (ਗੁਰੂ ਨਾਨਕ ਦੀ ਵਿਚਾਰਧਾਰਾ, ਸਫਾ.੨੦) ਨੇ ਇਸ ਟੂਕ ਦਾ ਸੰਬੋਧਨ ਕਰ ਕੇ ਇਸ ਨੂੰ

ਇਸ ਪ੍ਰਕਾਰ ਲਿਖਿਆ ਹੈ: "ਤੀਨ ਬਰਸ ਬਾਬੇ ਕੋਲ ਰਹਿਆ, ਫੇਰ ਬਾਬੇ ਵਿਦਿਆ ਕੀਤਾ। ਗੁਰੂ ਬਾਬੇ ਦੀ ਬਾਣੀ ਬਹੁਤ ਲਿਖਿਆਸੁ, ਪੋਥੀਆਂ ਲਿਖ ਲੀਤੀਓਸੁ" (ਸਾਖੀ ੪੧)

੨. ਗੁਰਮਤ ਲੈਕਚਰ; ਸਫਾ. ੭੭

੩. ਵੀਰ ਸਿੰਘ (ਭਾਈ) ਸੰਪਾ. ਪੁਰਾਤਨ ਜਨਮ ਸਾਖੀ, ਸਫਾ ੧੫੪.

੪. ਉਹੀ, ਸਫਾ ੧੬੨

੫. ਗੁਰਬਾਣੀ ਤੇ ਇਤਿਹਾਸ ਬਾਰੇ, ਸਫਾ ੨੦

੬. ਵਾਰ ੧:੩੩.

੭. ੧. ਮਨਿ ਜੀਤੈ ਜਗੁ ਜੀਤੁ॥ ਪੰਨਾ ੬.

੨. ਮਨੁ ਜੀਤੇ ਜਗੁ ਜੀਤਿਆ॥ ਪੰਨਾ ੧੧੦੩

੧. ਜੋ ਬ੍ਰਹਮੰਡਿ ਖੰਡਿ ਸੋ ਜਾਣਹੁ॥ ਪੰਨਾ ੧੦੪੧

੨. ਜੋ ਬ੍ਰਹਮੰਡੇ ਸੋਈ ਪਿੰਡੇ ਜੋ ਖੋਜੈ ਸੋ ਪਾਵੈ। ਪੰਨਾ ੬੯੫

੮. ਵੀਰ ਸਿੰਘ (ਭਾਈ), ਸੰਪਾ:, ਪੁਰਾਤਨ ਜਨਮ ਸਾਖੀ, ਸਫਾ ੨੦੭.

੯. ਸ੍ਰੀ ਗੁਰੂ ਗ੍ਰੰਥ ਸਾਹਿਬ ਜੀ, ਗਉੜੀ ਗੁਆਰੇਰੀ ਮ: ੫, ਪੰਨਾ ੧੮੫.

■

## ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗ ਲੱਗਣ ਨਾਲ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਅਗਨ-ਭੇਟ ਹੋ ਜਾਣ ਦੀਆਂ ਖ਼ਬਰਾਂ ਬਹੁਤ ਹੀ ਦੁੱਖਦਾਈ, ਚਿੰਤਾਜਨਕ ਤੇ ਹਿਰਦੇਵੇਧਕ ਹਨ। ਮਰਯਾਦਾ ਅਨੁਸਾਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੇਵਾ-ਸੰਭਾਲ ਤੇ ਅਦਬ-ਸਤਿਕਾਰ ਬਹਾਲ ਰੱਖਣ ਲਈ ਸਮੁੱਚੇ ਸਿੱਖ ਭਾਈਚਾਰੇ ਨੂੰ ਸੁਚੇਤ ਰਹਿਣਾ ਚਾਹੀਦਾ ਹੈ। ਅਜਿਹੀ ਕੋਈ ਮੰਦਭਾਗੀ ਘਟਨਾ ਨਾ ਵਾਪਰੇ। ਇਸ ਲਈ ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨਾਂ ਵਿੱਚ ਧੂਫ਼, ਲਾਈਟਾਂ, ਪੱਖੇ ਅਤੇ ਬਿਜਲੀ ਦੀਆਂ ਸਜਾਵਟੀ ਲੜੀਆਂ ਉਦੋਂ ਤੱਕ ਹੀ ਜਗਾਈਆਂ ਜਾਣ, ਜਦ ਤੀਕ ਕੋਈ ਨਿਗਰਾਨ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਧੂਫ਼/ਅਗਰਬੱਤੀ ਅਤੇ ਬਿਜਲੀ ਦਾ ਮੇਨ-ਸਵਿੱਚ ਆਦਿ ਬੰਦ ਕਰ ਦੇਣੇ ਚਾਹੀਦੇ ਹਨ।

ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨ ਦੀ ਬਿਜਲੀ ਦੀ ਸਮੁੱਚੀ ਫਿਟਿੰਗ ਤਸੱਲੀਬਖਸ਼ ਕੀਤੀ ਜਾਵੇ। ਹਰ ਗੁਰੂ-ਘਰ ਵਿੱਚ ਅੱਗ ਬੁਝਾਊ ਜੰਤਰ ਲਗਾਉਣ ਦਾ ਵਿਸ਼ੇਸ਼ ਪ੍ਰਬੰਧ ਕੀਤਾ ਜਾਵੇ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਿਸ਼ਚਿਤ ਟੀਮਾਂ ਹਰੇਕ ਗੁਰੂ-ਘਰ ਪੁੱਜ ਕੇ ਨਿਰੀਖਣ ਕਰਨਗੀਆਂ। ਜੋ ਕਮੇਟੀਆਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਮਰਯਾਦਾ ਅਨੁਸਾਰ ਅਦਬ-ਸਤਿਕਾਰ ਤੇ ਸੇਵਾ-ਸੰਭਾਲ ਠੀਕ ਤਰ੍ਹਾਂ ਨਹੀਂ ਕਰ ਸਕਦੀਆਂ, ਉਨ੍ਹਾਂ ਵਿਰੁੱਧ ਸਖ਼ਤੀ ਨਾਲ ਕਾਰਵਾਈ ਹੋਵੇਗੀ।

**ਸਕੱਤਰ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਮਹਿੰਦਰਾ ਕੰਪਨੀ ਵੱਲੋਂ ਸ੍ਰੀ ਦਰਬਾਰ ਸਾਹਿਬ ਵਿਖੇ ਸਕਾਰਪੀਉ ਐਨ ਆਟੋਮੈਟਿਕ ਗੱਡੀ ਭੇਟ

### ਐਡਵੋਕੇਟ ਧਾਮੀ ਨੇ ਕੰਪਨੀ ਅਧਿਕਾਰੀਆਂ ਨੂੰ ਕੀਤਾ ਸਨਮਾਨਿਤ

ਅੰਮ੍ਰਿਤਸਰ- ਸਿੱਖ ਧਰਮ ਦੇ ਕੇਂਦਰੀ ਧਾਰਮਿਕ ਅਸਥਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸ਼ਰਧਾ ਤੇ ਸਤਿਕਾਰ ਭੇਟ ਕਰਦਿਆਂ ਮਹਿੰਦਰਾ ਕੰਪਨੀ ਵੱਲੋਂ ਸਕਾਰਪੀਉ ਐਨ ਆਟੋਮੈਟਿਕ ਗੱਡੀ ਭੇਟ ਕੀਤੀ ਗਈ। ਮਹਿੰਦਰਾ ਕੰਪਨੀ ਦੇ ਸੀਈਓ ਸ੍ਰੀ ਹਰੀਸ਼ ਸ਼ਵਨ ਤੇ ਮਹਿੰਦਰਾ ਐਂਡ ਮਹਿੰਦਰਾ ਵਲਰਡ ਵਾਈਡ ਦੇ ਐਮਡੀ ਸ. ਇੰਦਰਬੀਰ ਸਿੰਘ ਅਨੰਦ ਨੇ ਗੱਡੀ ਦੀਆਂ ਚਾਬੀਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੂੰ ਸੌਂਪੀਆਂ। ਇਸ ਮੌਕੇ ਐਡਵੋਕੇਟ ਧਾਮੀ ਨੇ ਆਖਿਆ ਕਿ ਮਾਨਵਤਾ ਲਈ ਅਥਾਹ ਸ਼ਰਧਾ ਦੇ ਪ੍ਰਤੀਕ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਰੋਜ਼ਾਨਾ ਲੱਖਾਂ ਸ਼ਰਧਾਲੂ ਆਪਣੀਆਂ ਭੇਟਾਵਾਂ ਲੈ ਕੇ ਪੁੱਜਦੇ ਹਨ। ਇਸੇ ਤਰ੍ਹਾਂ ਹੀ ਮਹਿੰਦਰਾ ਕੰਪਨੀ ਵੱਲੋਂ ਵੀ ਆਪਣੀ ਨਵੀਂ ਸਕਾਰਪੀਉ ਐਨ ਲੈਗਜ਼ਰੀ ਆਟੋਮੈਟਿਕ ਗੱਡੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਲਈ ਭੇਟ ਕਰਕੇ ਸ਼ਰਧਾ ਪ੍ਰਗਟਾਈ ਗਈ ਹੈ। ਉਨ੍ਹਾਂ ਕਿਹਾ ਕਿ ਮਹਿੰਦਰਾ ਕੰਪਨੀ ਵੱਲੋਂ ਇਸ ਤੋਂ ਪਹਿਲਾਂ ਵੀ ਸ੍ਰੀ ਦਰਬਾਰ ਸਾਹਿਬ ਲਈ ਗੱਡੀਆਂ ਭੇਟ ਕੀਤੀਆਂ ਗਈਆਂ ਹਨ। ਐਡਵੋਕੇਟ ਧਾਮੀ ਨੇ ਕਿਹਾ ਕਿ ਗੁਰੂ ਸਾਹਿਬ ਆਪਣੇ ਸ਼ਰਧਾਲੂਆਂ 'ਤੇ ਹਮੇਸ਼ਾ ਕਿਰਪਾ ਬਣਾਈ ਰੱਖਦੇ ਹਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਵੱਲੋਂ ਐਡਵੋਕੇਟ ਧਾਮੀ ਨੇ ਮਹਿੰਦਰਾ ਕੰਪਨੀ ਦੇ ਮਾਲਕਾਂ ਅਤੇ ਅਧਿਕਾਰੀਆਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਸੁਨਹਿਰੀ ਮਾਡਲ ਦੇ ਕੇ ਸਨਮਾਨਿਤ ਕੀਤਾ। ਇਸ ਮੌਕੇ ਹੋਰਨਾਂ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰਾ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਸ. ਸ਼ੇਰ ਸਿੰਘ ਮੰਡਵਾਲਾ, ਸ. ਜਰਨੈਲ ਸਿੰਘ ਕਰਤਾਰਪੁਰ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਪਰਮਜੀਤ ਸਿੰਘ ਖਾਲਸਾ, ਸ. ਗੁਰਨਾਮ ਸਿੰਘ ਜੱਸਲ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਮਹਿੰਦਰਾ ਕੰਪਨੀ ਦੇ ਏਰੀਆ ਮੈਨੇਜਰ ਸ੍ਰੀ ਰਾਹੁਲ ਕਲਾਲ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਤੇ ਹੋਰ ਮੌਜੂਦ ਸਨ।੭ ਅਗਸਤ

## ਸਾਬਕਾ ਪ੍ਰਧਾਨ ਪ੍ਰੋ. ਕਿਰਪਾਲ ਸਿੰਘ ਬਡੂੰਗਰ ਦੀ ਸੁਪਤਨੀ ਦੇ ਦੇਹਾਂਤ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸਾਬਕਾ ਪ੍ਰਧਾਨ ਪ੍ਰੋ. ਕਿਰਪਾਲ ਸਿੰਘ ਬਡੂੰਗਰ

*(ਬਾਕੀ ਪੰਨਾ ੨੨ 'ਤੇ)*



ਭਾਈ ਸੁੱਖਾ ਸਿੰਘ ਮਾੜੀ ਕੰਬੋਕੇ ਅਤੇ ਭਾਈ ਮਹਿਤਾਬ ਸਿੰਘ ਮੀਰਾਂਕੋਟ ਵੱਲੋਂ ਮੱਸੇ ਰੰਘੜ ਨੂੰ ਸੋਧਣ ਦੀ ਯਾਦ ਵਿਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ਼ਹੀਦ ਬਾਬਾ ਗੁਰਬਖ਼ਸ਼ ਸਿੰਘ ਜੀ ਵਿਖੇ ਗੁਰਮਤਿ ਸਮਾਗਮ ਸਮੇਂ ਅਰਦਾਸ ਵਿਚ ਸ਼ਾਮਲ ਵਧੀਕ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਅਮਰਜੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਬਿਜੈ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ,ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਗੁਰਚਰਨ ਸਿੰਘ ਕੋਹਾਲਾ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੈਨੇਜਰ ਸ. ਬਘੇਲ ਸਿੰਘ, ਸ. ਸਤਨਾਮ ਸਿੰਘ ਰਿਆੜ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ, ਸ. ਬਿਕਰਮਜੀਤ ਸਿੰਘ ਝੰਗੀ, ਮੀਤ ਮੈਨੇਜਰ ਸ. ਨਿਸ਼ਾਨ ਸਿੰਘ ਜੱਫਰਵਾਰ ਤੇ ਹੋਰ। (11 ਅਗਸਤ)



ਅਕਾਲੀ ਆਗੂ ਸ. ਗੁਰਪ੍ਰਤਾਪ ਸਿੰਘ ਟਿੱਕਾ ਦੀ ਮਾਤਾ ਰਮਿੰਦਰ ਕੌਰ ਦੇ ਚਲਾਣੇ 'ਤੇ ਦੁੱਖ ਪ੍ਰਗਟ ਕਰਨ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਡਾ. ਬਲਜੀਤ ਸਿੰਘ, ਸ. ਸਰਬਜੀਤ ਸਿੰਘ ਤੇ ਹੋਰ। (15 ਅਗਸਤ)



ਗੁਰੂ ਨਾਨਕ ਸੇਵਾ ਚੈਰੀਟੇਬਲ ਟਰੱਸਟ ਅਤੇ ਗੁਰੂ ਨਾਨਕ ਇੰਟਰਨੈਸ਼ਨਲ ਕੀਰਤਨ ਕਾਊਂਸਲ ਜੰਮੂ ਕਸ਼ਮੀਰ ਵੱਲੋਂ ਸ਼੍ਰੋਮਣੀ ਕਮੇਟੀ ਅਤੇ ਜੰਮੂ ਕਸ਼ਮੀਰ ਗੁਰਦੁਆਰਾ ਕਮੇਟੀਆਂ ਦੇ ਸਹਿਯੋਗ ਨਾਲ ਜੰਮੂ ਕਸ਼ਮੀਰ ਦੀਆਂ ਸਿੱਖ ਜਥੇਬੰਦੀਆਂ ਵੱਲੋਂ ਆਯੋਜਤ 'ਕੌਣ ਬਣੇਗਾ ਗੁਰਸਿੱਖ ਪਿਆਰਾ' ਦੇ ਜੇਤੂ ਬੱਚਿਆਂ ਨੂੰ ਸਨਮਾਨਿਤ ਕਰਦੇ ਹੋਏ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸ. ਸੁਖਵਰਸ਼ ਸਿੰਘ ਪੰਨੂ, ਸਿੱਖ ਆਗੂ ਸ. ਨਰਿੰਦਰ ਸਿੰਘ ਬਾੜਾ, ਮਹੰਤ ਮਨਜੀਤ ਸਿੰਘ ਜੰਮੂ ਕਸ਼ਮੀਰ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸ੍ਰੀ ਅਕਾਲ ਤਖ਼ਤ ਸਾਹਿਬ ਸਕੱਤਰੇਤ ਦੇ ਇੰਚਾਰਜ ਸ. ਅਜੀਤ ਸਿੰਘ, ਮੁਕਾਬਲੇ ਦੇ ਪ੍ਰਬੰਧਕ ਰਾਗੀ ਭਾਈ ਜਗਤਾਰ ਸਿੰਘ ਜੰਮੂ, ਸ. ਨਰਿੰਦਰ ਸਿੰਘ ਖਾਲਸਾ ਜੰਮੂ ਕਸ਼ਮੀਰ, ਸ. ਰਣਜੀਤ ਸਿੰਘ ਜੰਮੂ, ਸ. ਰਵਿੰਦਰ ਸਿੰਘ, ਸ. ਅਮਰੀਕ ਸਿੰਘ, ਸ. ਰੰਗੀਲ ਸਿੰਘ, ਸ. ਚਰਨਜੀਤ ਸਿੰਘ ਸੋਢੀ, ਸਿੱਖ ਮਿਸ਼ਨ ਜੰਮੂ ਕਸ਼ਮੀਰ ਦੇ ਇੰਚਾਰਜ ਭਾਈ ਹਰਭਿੰਦਰ ਸਿੰਘ ਸ਼੍ਰੋਮਣੀ ਕਮੇਟੀ ਵੱਲੋਂ ਅੱਵਲ ਬੱਚਿਆਂ ਦੀਆਂ ਫੀਸਾਂ ਲਈ 10 ਲੱਖ ਰੁਪਏ ਦਾ ਸਹਿਯੋਗ ਕੀਤਾ ਗਿਆ। (12 ਅਗਸਤ)



ਸੰਨ 1947 ਵਿਚ ਦੇਸ਼ ਦੀ ਵੰਡ ਹੋਣ ਸਮੇਂ ਜਾਨਾਂ ਗਵਾਉਣ ਵਾਲੇ ਲੱਖਾਂ ਪੰਜਾਬੀਆਂ ਦੀ ਯਾਦ 'ਚ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਅਰਦਾਸ ਸਮਾਗਮ ਸਮੇਂ ਸੰਬੋਧਨ ਕਰਦੇ ਹੋਏ ਤਖਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ। (16 ਅਗਸਤ)



ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਰਹੇ ਪਦਮਸ੍ਰੀ ਭਾਈ ਨਿਰਮਲ ਸਿੰਘ ਖਾਲਸਾ ਦੇ ਸਾਥੀ ਰਹੇ ਭਾਈ ਦਰਸ਼ਨ ਸਿੰਘ ਦੇ ਅਕਾਲ ਚਲਾਣੇ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ, ਮੈਨੇਜਰ ਸ. ਸਤਨਾਮ ਸਿੰਘ ਰਿਆੜ ਤੇ ਹੋਰ। (15 ਅਗਸਤ)




ਭਾਰਤੀ ਸਬ ਜੂਨੀਅਰ ਹਾਕੀ ਕੈਂਪ ਲਈ ਚੁਣੇ ਗਏ ਸ਼੍ਰੋਮਣੀ ਕਮੇਟੀ ਦੇ ਖਿਡਾਰੀ ਹਰਸ਼ਦੀਪ ਸਿੰਘ ਨੂੰ ਸਨਮਾਨਿਤ ਕਰਦੇ ਹੋਏ ਸਕੱਤਰ ਸ. ਪ੍ਰਤਾਪ ਸਿੰਘ, ਇੰਚਾਰਜ ਸ. ਬਲਵਿੰਦਰ ਸਿੰਘ ਖੈਰਾਬਾਦ, ਹਾਕੀ ਐਡਵਾਈਜ਼ਰ ਸ. ਗੁਰਮੀਤ ਸਿੰਘ, ਹਾਕੀ ਕੋਚ ਸ. ਅਵਤਾਰ ਸਿੰਘ ਤੇ ਸ. ਭੁਪਿੰਦਰ ਸਿੰਘ। (16 ਅਗਸਤ)



ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਡਾਇਰੈਕਟੋਰੇਟ ਆਫ ਐਜੂਕੇਸ਼ਨ ਵੱਲੋਂ ਕਰਵਾਏ ਗਏ 'ਗਿਆਨ ਪ੍ਰਚੰਡ' ਪ੍ਰਸ਼ੋਨਤਰੀ ਮੁਕਾਬਲਿਆਂ ਵਿਚ ਪਹਿਲੀਆਂ ਪੁਜ਼ੀਸ਼ਨਾਂ ਹਾਸਲ ਕਰਨ ਵਾਲੇ ਬੱਚਿਆਂ ਨੂੰ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਇਨਾਮੀ ਰਾਸ਼ੀ ਦੇ ਚੈੱਕ ਦੇ ਕੇ ਸਨਮਾਨਿਤ ਕਰਦੇ ਹੋਏ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਵਿਦਿਅਕ ਸਕੱਤਰ ਸ. ਸੁਖਮਿੰਦਰ ਸਿੰਘ, ਇੰਚਾਰਜ ਸ. ਕਾਰਜ ਸਿੰਘ, ਸ. ਗੁਰਪ੍ਰਤਾਪ ਸਿੰਘ, ਸ. ਇੰਦਰਮੋਹਨ ਸਿੰਘ ਤੇ ਸਕੂਲਾਂ ਦੇ ਅਧਿਆਪਕ ਸਾਹਿਬਾਨ। (17 ਅਗਸਤ)



ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀਆਂ ਪਰਿਕਰਮਾ ਦੇ ਕਰਮਚਾਰੀਆਂ ਨਾਲ ਇਕੱਤਰਤਾ ਕਰਦੇ ਹੋਏ। (18 ਅਗਸਤ)




ਗੁਰਦੁਆਰਾ ਗੁਰੂ ਡਾਂਗਮਾਰ ਸਾਹਿਬ ਸਿੱਕਮ ਮਾਮਲੇ ਦੀ ਪੈਰਵਾਈ ਲਈ ਸਿੱਕਮ ਪੁੱਜੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਐਡਵੋਕੇਟ ਸ. ਭਗਵੰਤ ਸਿੰਘ ਸਿਆਲਕਾ ਤੇ ਐਡਵੋਕੇਟ ਸ. ਏਪੀਐਸ ਆਹਲੂਵਾਲੀਆ। (21 ਅਗਸਤ)



ਅਮਰੀਕਾ 'ਚ ਭਾਰਤੀ ਅੰਬੈਸਡਰ ਸ. ਤਰਨਜੀਤ ਸਿੰਘ ਸੰਧੂ ਨੂੰ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸਨਮਾਨਿਤ ਕਰਦੇ ਹੋਏ ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਿਜੈ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਜਸਜੀਤ ਸਿੰਘ ਸਮੁੰਦਰੀ, ਡੀਸੀਪੀ ਸ. ਪਰਮਿੰਦਰ ਸਿੰਘ ਭੰਡਾਲ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਸਤਨਾਮ ਸਿੰਘ ਰਿਆੜ ਤੇ ਹੋਰ। (25 ਅਗਸਤ)



ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਜੈਤੋ ਦੇ ਮੋਰਚੇ ਦੀ ਪਹਿਲੀ ਸ਼ਤਾਬਦੀ ਦੇ ਸਮਾਗਮਾਂ ਸਬੰਧੀ ਸਬ-ਕਮੇਟੀ ਦੀ ਇਕੱਤਰਤਾ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰ ਸ. ਸ਼ੇਰ ਸਿੰਘ ਮੰਡਵਾਲਾ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਕੇਵਲ ਸਿੰਘ ਬਾਦਲ, ਸ. ਹਰਵਿੰਦਰ ਸਿੰਘ ਖਾਲਸਾ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਹੋਰ। (26 ਅਗਸਤ)



ਉੱਤਰਾਖੰਡ ਦੇ ਰਾਜਪਾਲ ਲੈਫਟੀਨੈਂਟ ਜਨਰਲ ਸ. ਗੁਰਮੀਤ ਸਿੰਘ ਨੂੰ ਸੂਚਨਾ ਕੇਂਦਰ ਵਿਖੇ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰ ਸ. ਸ਼ੇਰ ਸਿੰਘ ਮੰਡ ਵਾਲਾ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਕੇਵਲ ਸਿੰਘ ਬਾਦਲ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਹੋਰ। (26 ਅਗਸਤ)



ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨਮਿੱਤ ਸ਼ੋਕ ਸਭਾ 'ਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਭਾਈ ਮਨਜੀਤ ਸਿੰਘ, ਸਕੱਤਰ ਸ. ਪ੍ਰਤਾਪ ਸਿੰਘ ਅਤੇ ਸਮੂਹ ਅਧਿਕਾਰੀ ਤੇ ਕਰਮਚਾਰੀ।(28 ਅਗਸਤ)



ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਦੇ ਅੰਤਿਮ ਅਰਦਾਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਸ਼੍ਰੋਮਣੀ ਕਮੇਟੀ ਦੇ ਮੈਂਬਰ ਸਾਹਿਬਾਨ, ਅਧਿਕਾਰੀ ਤੇ ਸੰਗਤਾਂ। (28 ਅਗਸਤ)



ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਸ੍ਰੀ ਗੁਰੂ ਰਾਮਦਾਸ ਪਬਲਿਕ ਲਾਇਬ੍ਰੇਰੀ ਵਿਖੇ ਮੌਜੂਦ ਗੁਰਮੁਖੀ ਪੁਸਤਕਾਂ ਦੀ ਤਿਆਰ ਕੀਤੀ ਪੁਸਤਕ ਸੂਚੀ ਜਾਰੀ ਕਰਦੇ ਹੋਏ। ਨਾਲ ਹਨ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਮੀਤ ਸਕੱਤਰ ਸ. ਗੁਰਨਾਮ ਸਿੰਘ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਤੇ ਹੋਰ। (4 ਸਤੰਬਰ)

(ਪੰਨਾ ੧੯ ਦਾ ਬਾਕੀ)

ਦੀ ਧਰਮ ਸੁਪਤਨੀ ਬੀਬੀ ਨਿਰਮਲ ਕੌਰ ਦੇ ਦੇਹਾਂਤ 'ਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਐਡਵੋਕੇਟ ਧਾਮੀ ਨੇ ਪ੍ਰੋ. ਕਿਰਪਾਲ ਸਿੰਘ ਬਡੂੰਗਰ ਤੇ ਪਰਿਵਾਰ ਨਾਲ ਦੁੱਖ ਸਾਂਝਾ ਕਰਦਿਆਂ ਵਾਹਿਗੁਰੂ ਅੱਗੇ ਅਰਦਾਸ ਕੀਤੀ ਕਿ ਬੀਬੀ ਨਿਰਮਲ ਕੌਰ ਨੂੰ ਪ੍ਰਮਾਤਮਾ ਆਪਣੇ ਚਰਨਾਂ 'ਚ ਨਿਵਾਸ ਬਖਸ਼ਣ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।੮ ਅਗਸਤ

# ਭਾਈ ਸੁੱਖਾ ਸਿੰਘ ਤੇ ਭਾਈ ਮਹਿਤਾਬ ਸਿੰਘ ਵੱਲੋਂ ਮੱਸੇ ਰੰਘੜ ਨੂੰ ਸੋਧਣ ਦੀ ਯਾਦ 'ਚ ਸਮਾਗਮ

ਅੰਮ੍ਰਿਤਸਰ- ਭਾਈ ਸੁੱਖਾ ਸਿੰਘ ਮਾੜੀ ਕੰਬੋਕੇ ਅਤੇ ਭਾਈ ਮਹਿਤਾਬ ਸਿੰਘ ਮੀਰਾਂਕੋਟ ਵੱਲੋਂ ਮੱਸੇ ਰੰਘੜ ਨੂੰ ਸੋਧਣ ਦੀ ਯਾਦ ਵਿਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ਼ਹੀਦ ਬਾਬਾ ਗੁਰਬਖ਼ਸ਼ ਸਿੰਘ ਜੀ ਵਿਖੇ ਗੁਰਮਤਿ ਸਮਾਗਮ ਕਰਵਾਇਆ ਗਿਆ। ਇਸ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਭਾਈ ਗੁਰਪ੍ਰੀਤ ਸਿੰਘ ਦੇ ਰਾਗੀ ਜਥੇ ਨੇ ਗੁਰਬਾਣੀ ਕੀਰਤਨ ਕੀਤਾ। ਅਰਦਾਸ ਭਾਈ ਬਲਜੀਤ ਸਿੰਘ ਨੇ ਕੀਤੀ ਅਤੇ ਸੰਗਤ ਨੂੰ ਪਾਵਨ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਅਮਰਜੀਤ ਸਿੰਘ ਨੇ ਸਰਵਣ ਕਰਵਾਇਆ।

ਇਸ ਮੌਕੇ ਸਿੰਘ ਸਾਹਿਬ ਗਿਆਨੀ ਅਮਰਜੀਤ ਸਿੰਘ ਜੀ ਨੇ ਸੰਗਤ ਨਾਲ ਇਤਿਹਾਸ ਦੀ ਵਿਚਾਰ ਕਰਦਿਆਂ ਕਿਹਾ ਕਿ ਸਿੱਖ ਕੌਮ ਦੇ ਕੇਂਦਰੀ ਅਸਥਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨੂੰ ਨੁਕਸਾਨ ਪਹੁੰਚਾਉਣ ਦੇ ਸਮੇਂ ਦੀਆਂ ਹਕੂਮਤਾਂ ਨੇ ਕਈ ਵਾਰ ਯਤਨ ਕੀਤੇ। ਜਕਰੀਆ ਖਾਨ ਦੀ ਹਕੂਮਤ ਸਮੇਂ ਮੱਸੇ ਰੰਘੜ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਬੇਅਦਬੀ ਕੀਤੀ, ਜਿਸ ਦਾ ਬਦਲਾ ਭਾਈ ਸੁੱਖਾ ਸਿੰਘ ਤੇ ਭਾਈ ਮਹਿਤਾਬ ਸਿੰਘ ਨੇ ਮੱਸੇ ਰੰਘੜ ਨੂੰ ਸੋਧ ਕੇ ਲਿਆ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਇਸ ਦਿਨ ਦੀ ਯਾਦ ਮਨਾਉਣਾ ਸ਼ਲਾਘਾਯੋਗ ਉਪਰਾਲਾ ਹੈ, ਜਿਸ ਨਾਲ ਸੰਗਤਾਂ ਵਿਚ ਇਤਿਹਾਸ ਪ੍ਰਤੀ ਜਾਗਰਤਾ ਪੈਦਾ ਹੋਵੇਗੀ। ਸਮਾਗਮ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਬਿਜੈ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਗੁਰਚਰਨ ਸਿੰਘ ਕੋਹਾਲਾ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਬਘੇਲ ਸਿੰਘ, ਸ. ਸਤਨਾਮ ਸਿੰਘ ਰਿਆੜ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ, ਸ. ਬਿਕਰਮਜੀਤ ਸਿੰਘ ਝੰਗੀ, ਮੀਤ ਮੈਨੇਜਰ ਸ. ਨਿਸ਼ਾਨ ਸਿੰਘ ਜੱਫਰਵਾਰ ਤੇ ਹੋਰ ਮੌਜੂਦ ਸਨ। ੧੧ ਅਗਸਤ

# ਜੰਮੂ ਕਸ਼ਮੀਰ ਦੀਆਂ ਸਿੱਖ ਜਥੇਬੰਦੀਆਂ ਵੱਲੋਂ ਆਯੋਜਤ 'ਕੌਣ ਬਣੇਗਾ ਗੁਰਸਿੱਖ ਪਿਆਰਾ' ਦੇ ਜੇਤੂ ਬੱਚੇ ਸਨਮਾਨਿਤ

## ਬੱਚਿਆਂ ਨੂੰ ਸਿੱਖ ਧਰਮ, ਇਤਿਹਾਸ ਨਾਲ ਜੋੜਨ ਦੇ ਉਪਰਾਲੇ ਸ਼ਲਾਘਾਯੋਗ- ਗਿਆਨੀ ਰਘਬੀਰ ਸਿੰਘ

ਅੰਮ੍ਰਿਤਸਰ- ਬੱਚਿਆਂ ਅਤੇ ਨੌਜੁਆਨਾਂ ਅੰਦਰ ਸਿੱਖ ਧਰਮ ਇਤਿਹਾਸ ਪ੍ਰਤੀ ਜਾਗਰੂਕਤਾ ਪੈਦਾ ਕਰਨ ਲਈ ਗੁਰੂ ਨਾਨਕ ਸੇਵਾ ਚੈਰੀਟੇਬਲ ਟਰੱਸਟ ਅਤੇ ਗੁਰੂ ਨਾਨਕ ਇੰਟਰਨੈਸ਼ਨਲ ਕੀਰਤਨ ਕਾਊਂਸਲ ਜੰਮੂ ਕਸ਼ਮੀਰ ਵੱਲੋਂ ਸ਼੍ਰੋਮਣੀ ਕਮੇਟੀ ਅਤੇ ਜੰਮੂ ਕਸ਼ਮੀਰ ਗੁਰਦੁਆਰਾ ਕਮੇਟੀਆਂ ਦੇ ਸਹਿਯੋਗ ਨਾਲ ਬੀਤੇ

ਸਮੇਂ ਕਰਵਾਏ ਗਏ ਧਾਰਮਿਕ ਮੁਕਾਬਲੇ 'ਕੌਣ ਬਣੇਗਾ ਗੁਰਸਿੱਖ ਪਿਆਰਾ' ਵਿਚ ਅੱਵਲ ਰਹਿਣ ਵਾਲੇ ਬੱਚਿਆਂ ਨੂੰ ਅੱਜ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਸਨਮਾਨਿਤ ਕੀਤਾ। ਇਹ ਮੁਕਾਬਲੇ ਭਾਰਤ ਦੇ ੮ ਸੂਬਿਆਂ ਸਮੇਤ ਯੂਕੇ ਵਿਚ ਕਰਵਾਏ ਗਏ ਸਨ, ਜਿਸ ਵਿਚ ਲਗਭਗ ੭੦ ਹਜ਼ਾਰ ਬੱਚਿਆਂ ਨੇ ਭਾਗ ਲਿਆ ਸੀ। ਮੁਕਾਬਲਿਆਂ ਦੌਰਾਨ ਬਿਹਤਰ ਕਾਰਗੁਜ਼ਾਰੀ ਵਾਲੇ ੫੦ ਬੱਚੇ ਚੁਣੇ ਗਏ ਸਨ, ਜਿਨ੍ਹਾਂ ਨੂੰ ਸਨਮਾਨਿਤ ਕੀਤਾ ਗਿਆ। ਸਨਮਾਨ ਸਮਾਰੋਹ ਦੌਰਾਨ ਯੂਕੇ ਵਿਚ ਹੋਏ ਮੁਕਾਬਲੇ ਦੀਆਂ ੨ ਜੇਤੂ ਲੜਕੀਆਂ ਗੁਰਸਿਮਰ ਕੌਰ ਅਤੇ ਮਹਿਕਪ੍ਰੀਤ ਕੌਰ ਵੀ ਸ਼ਾਮਲ ਹੋਈਆਂ, ਜਿਨ੍ਹਾਂ ਦੀ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਹੌਂਸਲਾ ਅਫਜਾਈ ਕੀਤੀ। ਇਸੇ ਦੌਰਾਨ ਭਾਰਤ ਦੇ ੮ ਰਾਜਾਂ ਦੇ ਅੱਵਲ ਆਏ ਬੱਚਿਆਂ ਨੂੰ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸਨਮਾਨ ਦਿੱਤੇ ਗਏ। ਸਨਮਾਨਿਤ ਰਾਸ਼ੀ ਵਿਚ ਸ਼੍ਰੋਮਣੀ ਕਮੇਟੀ ਵੱਲੋਂ ਅੱਵਲ ਬੱਚਿਆਂ ਦੀਆਂ ਫੀਸਾਂ ਲਈ ੧੦ ਲੱਖ ਰੁਪਏ ਦਾ ਸਹਿਯੋਗ ਕੀਤਾ ਗਿਆ ਹੈ।

ਸਨਮਾਨ ਮੌਕੇ ਗੱਲ ਕਰਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ਕਿਹਾ ਕਿ ਬੱਚਿਆਂ ਨੂੰ ਆਪਣੇ ਧਰਮ ਦੇ ਇਤਿਹਾਸ ਨਾਲ ਜੋੜਨ ਲਈ ਅਜਿਹੇ ਉਪਰਾਲੇ ਸ਼ਾਲਘਾਯੋਗ ਹਨ। ਉਨ੍ਹਾਂ ਆਖਿਆ ਕਿ ਬੱਚੇ ਕੌਮ ਦਾ ਭਵਿੱਖ ਹੁੰਦੇ ਹਨ, ਜਿਨ੍ਹਾਂ ਨੇ ਅਗਲੇਰੇ ਸਮਿਆਂ ਅੰਦਰ ਕੌਮ ਦੀ ਅਗਵਾਈ ਕਰਨੀ ਹੁੰਦੀ ਹੈ। ਇਸ ਲਈ ਕੌਮ ਦੇ ਬਿਹਤਰ ਭਵਿੱਖ ਵਾਸਤੇ ਬੱਚਿਆਂ ਨੂੰ ਸਿੱਖੀ ਨਾਲ ਜੋੜਨਾ ਬੇਹੱਦ ਲਾਜ਼ਮੀ ਹੈ। ਉਨ੍ਹਾਂ 'ਕੌਣ ਬਣੇਗਾ ਗੁਰਸਿੱਖ ਪਿਆਰਾ' ਦੇ ਪ੍ਰਬੰਧਕਾਂ ਨੂੰ ਕੌਮੀ ਕਾਰਜ ਕਰਨ ਵਾਸਤੇ ਵਧਾਈ ਦਿੱਤੀ ਅਤੇ ਸ਼੍ਰੋਮਣੀ ਕਮੇਟੀ ਦੇ ਸਹਿਯੋਗ ਨੂੰ ਵੀ ਸਲਾਹਿਆ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਤੇ ਸ. ਬਲਵਿੰਦਰ ਸਿੰਘ ਕਾਹਲਵਾਂ ਨੇ ਕਿਹਾ ਕਿ ਸਿੱਖੀ ਪ੍ਰਚਾਰ ਲਈ ਯਤਨ ਕਰਨ ਵਾਲੀ ਹਰ ਸਿੱਖ ਸੰਸਥਾ ਅਤੇ ਗੁਰਦੁਆਰਾ ਕਮੇਟੀ ਦਾ ਸ਼੍ਰੋਮਣੀ ਕਮੇਟੀ ਸਹਿਯੋਗ ਕਰਦੀ ਹੈ ਅਤੇ ਇਸ ਦਿਸ਼ਾ ਵਿਚ 'ਕੌਣ ਬਣੇਗਾ ਗੁਰਸਿੱਖ ਪਿਆਰਾ' ਪ੍ਰੋਗਰਾਮ ਇਕ ਚੰਗੀ ਪਹਿਲ ਹੈ। ਉਨ੍ਹਾਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਪ੍ਰੋਗਰਾਮ ਦੇ ਪ੍ਰਬੰਧਕਾਂ ਦੇ ਕਾਰਜ ਦੀ ਸ਼ਲਾਘਾ ਕੀਤੀ।

ਇਸ ਮੌਕੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸ. ਸੁਖਵਰਸ਼ ਸਿੰਘ ਪੰਨੂ, ਸਿੱਖ ਆਗੂ ਸ. ਨਰਿੰਦਰ ਸਿੰਘ ਬਾੜਾ, ਮਹੰਤ ਮਨਜੀਤ ਸਿੰਘ ਜੰਮੂ ਕਸ਼ਮੀਰ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸ੍ਰੀ ਅਕਾਲ ਤਖ਼ਤ ਸਾਹਿਬ ਸਕੱਤਰੇਤ ਦੇ ਇੰਚਾਰਜ ਸ. ਅਜੀਤ ਸਿੰਘ, ਮੁਕਾਬਲੇ ਦੇ ਪ੍ਰਬੰਧਕ ਰਾਗੀ ਭਾਈ ਜਗਤਾਰ ਸਿੰਘ ਜੰਮੂ, ਸ. ਨਰਿੰਦਰ ਸਿੰਘ ਖਾਲਸਾ ਜੰਮੂ ਕਸ਼ਮੀਰ, ਸ. ਰਣਜੀਤ ਸਿੰਘ ਜੰਮੂ, ਸ. ਰਵਿੰਦਰ ਸਿੰਘ, ਸ. ਅਮਰੀਕ ਸਿੰਘ, ਸ. ਰੰਗੀਲ ਸਿੰਘ, ਸ. ਚਰਨਜੀਤ ਸਿੰਘ ਸੋਢੀ, ਸਿੱਖ ਮਿਸ਼ਨ ਜੰਮੂ ਕਸ਼ਮੀਰ ਦੇ ਇੰਚਾਰਜ ਭਾਈ ਹਰਭਿੰਦਰ ਸਿੰਘ ਸਮੇਤ ਵੱਡੀ ਗਿਣਤੀ ਵਿਚ ਪ੍ਰਮੁੱਖ ਸ਼ਖ਼ਸੀਅਤਾਂ ਮੌਜੂਦ ਸਨ।੧੨ ਅਗਸਤ

# ਚੰਗਾ ਹੁੰਦਾ ਜੇਕਰ ਪ੍ਰਧਾਨ ਮੰਤਰੀ ਅਜ਼ਾਦੀ ਦਿਵਸ ਮੌਕੇ ਬੰਦੀ ਸਿੰਘਾਂ ਦੀ ਰਿਹਾਈ ਦਾ ਐਲਾਨ ਕਰਦੇ- ਭਾਈ ਗਰੇਵਾਲ

ਅੰਮ੍ਰਿਤਸਰ- ਦੇਸ਼ ਨੂੰ ਅਜ਼ਾਦ ਹੋਇਆ ੭੭ ਵਰ੍ਹੇ ਬੀਤਣ ਤੋਂ ਬਾਅਦ ਵੀ ਦੇਸ਼ ਦੀ ਅਜ਼ਾਦੀ 'ਚ ਅਹਿਮ ਰੋਲ ਅਦਾ ਕਰਨ ਵਾਲੀ ਸਿੱਖ ਕੌਮ ਆਪਣੇ ਹੱਕਾਂ ਤੇ ਮਸਲਿਆਂ ਬਾਰੇ ਸੰਘਰਸ਼ ਕਰ ਰਹੀ ਹੈ। ਅੱਜ ਚੰਗਾ ਹੁੰਦਾ ਕਿ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਸ੍ਰੀ ਗੁਰੂ ਨਾਨਕ ਦੇਵ ਜੀ ਦੇ ੫੫੦ਵੇਂ ਪ੍ਰਕਾਸ਼ ਪੁਰਬ 'ਤੇ ਕੀਤੇ ਵਾਅਦੇ ਨੂੰ ਵਫ਼ਾ ਕਰਦੇ ਹੋਏ ਬੰਦੀ ਸਿੰਘਾਂ ਦੀ ਰਿਹਾਈ ਦਾ ਐਲਾਨ ਲਾਲ ਕਿਲ੍ਹੇ ਦੀ ਫਸੀਲ ਤੋਂ ਦੇਸ਼ ਲਈ ਆਪਣੇ ਸੰਬੋਧਨ 'ਚ ਕਰਦੇ। ਇਨ੍ਹਾਂ ਵਿਚਾਰਾਂ ਦਾ ਪ੍ਰਗਟਾਵਾ ਸ਼੍ਰੋਮਣੀ ਕਮੇਟੀ ਦੇ

ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਮੋਦੀ ਦੇ ਪ੍ਰਧਾਨ ਮੰਤਰੀ ਦੇ ਕਾਰਜਕਾਲ ਦੇ ੧੦ਵੇਂ ਵਰ੍ਹੇ ਦੇ ਸੰਬੋਧਨ ਤੇ ਟਿੱਪਣੀ ਕਰਦਿਆਂ ਕੀਤਾ।

ਭਾਈ ਗਰੇਵਾਲ ਨੇ ਕਿਹਾ ਕਿ ਦੇਸ਼ ਦੀ ਗੁਲਾਮ ਮਾਨਸਿਕਤਾ ਨੂੰ ਮਜ਼ਬੂਤ ਕਰਨ ਤੇ ਮੁਗਲਾਂ ਅਤੇ ਅੰਗਰੇਜ਼ਾਂ ਦੇ ਜ਼ੁਲਮ ਦੇ ਖਿਲਾਫ਼ ਆਵਾਜ਼ ਉਠਾਉਣ ਲਈ ਸਿੱਖਾਂ ਨੇ ਆਪਣੇ ਛੋਟੇ ਵਜੂਦ ਹੋਣ 'ਤੇ ਵੀ ਵੱਡੀ ਟੱਕਰ ਦਿੱਤੀ। ਸਿੱਖਾਂ ਦੀਆਂ ੯੦ ਫੀਸਦੀ ਕੁਰਬਾਨੀਆਂ ਨਾਲ ੭੭ ਸਾਲ ਪਹਿਲਾਂ ਦੇਸ਼ ਦੇ ਲੋਕਾਂ ਨੇ ਅਜ਼ਾਦੀ ਦਾ ਸੁਖ ਪ੍ਰਾਪਤ ਕੀਤਾ। ਪਰ ਅੱਜ ਅਸੀਂ ਮਹਿਸੂਸ ਕਰਦੇ ਹਾਂ ਕਿ ਕਾਂਗਰਸ ਵੱਲੋਂ ਸਿੱਖਾਂ ਖਿਲਾਫ਼ ਕੀਤੀ ਧੱਕੇਸ਼ਾਹੀ ਤੇ ਜ਼ੁਲਮਾਂ ਦਾ ਦੌਰ ਅੱਜ ਵੀ ਜਿਉਂ ਦਾ ਤਿਉਂ ਜਾਰੀ ਹੈ।

ਭਾਈ ਗਰੇਵਾਲ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਅਤੇ ਸ਼੍ਰੋਮਣੀ ਅਕਾਲੀ ਦਲ ਦੀ ਬਦੌਲਤ ਦੇਸ਼ ਦੀ ਅਜ਼ਾਦੀ ਦੇ ਸੰਗਰਾਮ ਦਾ ਮੁੱਢ ਬੱਝਾ, ਪਰ ਸਰਕਾਰਾਂ ਨੇ ਹਮੇਸ਼ਾਂ ਸਿੱਖਾਂ ਨੂੰ ਅਣਗੌਲਿਆ ਕੀਤਾ। ਬੰਦੀ ਸਿੰਘਾਂ ਦੀ ਰਿਹਾਈ ਦਾ ਮਾਮਲਾ, ਸਿੱਖਾਂ ਦੀਆਂ ਸੰਸਥਾਵਾਂ 'ਤੇ ਹਮਲੇ, ਸਿੱਖੀ ਦੀ ਹੋਂਦ ਨੂੰ ਚੁਣੌਤੀ ਸਮੇਤ ਅਨੇਕਾਂ ਮਾਮਲਿਆਂ 'ਤੇ ਮੌਜੂਦਾ ਮੋਦੀ ਸਰਕਾਰ ਕੋਈ ਗੌਰ ਨਹੀਂ ਕਰ ਰਹੀ। ਸਿੱਖ ਮਾਨਸਿਕਤਾ ਇਹ ਸਮਝ ਰਹੀ ਹੈ ਕਿ ਦੇਸ਼ ਦੀ ਅਜ਼ਾਦੀ ਦੇ ੭੭ ਸਾਲ ਬੀਤਣ ਤੋਂ ਬਾਅਦ ਵੀ ਪ੍ਰਧਾਨ ਮੰਤਰੀ ਵੱਲੋਂ ਬੰਦੀ ਸਿੰਘਾਂ ਲਈ ਕੀਤੇ ਐਲਾਨ ਜਿਉਂ ਦੇ ਤਿਉਂ ਹਨ ਤੇ ਉਨ੍ਹਾਂ ਦਾ ਕੋਈ ਜ਼ਿਕਰ ਤੱਕ ਨਹੀਂ ਕੀਤਾ ਜਾ ਰਿਹਾ। ਪ੍ਰਧਾਨ ਮੰਤਰੀ ਮੋਦੀ ਦਾ ਭਾਸ਼ਣ ਦੇਸ਼ ਦੀ ਏਕਤਾ ਅਖੰਡਤਾ 'ਤੇ ਜ਼ੋਰ ਦੇ ਰਿਹਾ ਹੈ, ਜਦਕਿ ਦੇਸ਼ ਅੰਦਰ ਅਹਿਮ ਅੰਗ ਸਿੱਖਾਂ ਨੂੰ ਅਣਗੌਲਿਆਂ ਕੀਤਾ ਜਾ ਰਿਹਾ ਹੈ।੧੫ ਅਗਸਤ

## ਅਕਾਲੀ ਆਗੂ ਸ. ਗੁਰਪ੍ਰਤਾਪ ਸਿੰਘ ਟਿੱਕਾ ਦੀ ਮਾਤਾ ਰਮਿੰਦਰ ਕੌਰ ਦੇ ਚਲਾਣੇ 'ਤੇ ਐਡਵੋਕੇਟ ਧਾਮੀ ਨੇ ਦੁੱਖ ਪ੍ਰਗਟਾਇਆ

ਅਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਅਕਾਲੀ ਆਗੂ ਸ. ਗੁਰਪ੍ਰਤਾਪ ਸਿੰਘ ਟਿੱਕਾ ਦੇ ਮਾਤਾ ਰਮਿੰਦਰ ਸਿੰਘ ਦੇ ਚਲਾਣੇ 'ਤੇ ਗਹਿਰੇ ਦੁੱਖ ਦਾ ਇਜ਼ਹਾਰ ਕੀਤਾ ਹੈ। ਐਡਵੋਕੇਟ ਧਾਮੀ ਨੇ ਸ. ਗੁਰਪ੍ਰਤਾਪ ਸਿੰਘ ਟਿੱਕਾ ਦੇ ਨਿਵਾਸ ਅਸਥਾਨ 'ਤੇ ਪੁੱਜ ਕੇ ਸ. ਗੁਰਪ੍ਰਤਾਪ ਸਿੰਘ ਟਿੱਕਾ ਅਤੇ ਉਨ੍ਹਾਂ ਦੇ ਪਰਿਵਾਰ ਨਾਲ ਹਮਦਰਦੀ ਪ੍ਰਗਟ ਕੀਤੀ। ਇਸ ਮੌਕੇ ਉਨ੍ਹਾਂ ਕਿਹਾ ਕਿ ਮਾਂ ਦਾ ਰਿਸ਼ਤਾ ਦੁਨਿਆਵੀ ਰਿਸ਼ਤਿਆਂ ਵਿੱਚੋਂ ਸਭ ਤੋਂ ਪਵਿੱਤਰ ਰਿਸ਼ਤਾ ਹੈ ਅਤੇ ਮਾਂ ਦਾ ਸੰਸਾਰ ਤੋਂ ਤੁਰ ਜਾਣਾ ਬੱਚਿਆਂ ਲਈ ਬੇਹੱਦ ਪੀੜਾਮਈ ਹੁੰਦਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਅਰਦਾਸ ਕੀਤੀ ਕਿ ਵਾਹਿਗੁਰੂ ਵਿਛੜੀ ਰੂਹ ਨੂੰ ਆਪਣੇ ਚਰਣਾਂ ਵਿਚ ਨਿਵਾਸ ਦੇਣ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬੱਲ ਪ੍ਰਦਾਨ ਕਰਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਡੀਆ ਇੰਚਾਰਜ ਸ. ਹਰਭਜਨ ਸਿੰਘ ਵਕਤਾ, ਡਾ. ਬਲਜੀਤ ਸਿੰਘ, ਸ. ਸਰਬਜੀਤ ਸਿੰਘ ਆਦਿ ਮੌਜੂਦ ਸਨ।੧੫ ਅਗਸਤ

## ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਰਹੇ ਭਾਈ ਦਰਸ਼ਨ ਸਿੰਘ ਦੇ ਅਕਾਲ ਚਲਾਣੇ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ

ਨੇ ਪੰਥ ਦੇ ਪ੍ਰਸਿੱਧ ਰਾਗੀ ਭਾਈ ਦਰਸ਼ਨ ਸਿੰਘ ਦੇ ਅਕਾਲ ਚਲਾਣੇ 'ਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਭਾਈ ਦਰਸ਼ਨ ਸਿੰਘ ਪ੍ਰਦਮਸ੍ਰੀ ਸਵਰਗੀ ਭਾਈ ਨਿਰਮਲ ਸਿੰਘ ਖਾਲਸਾ ਦੇ ਲੰਮਾਂ ਸਮਾਂ ਸਾਥੀ ਰਹੇ ਹਨ। ਉਨ੍ਹਾਂ ਦੇ ਅਕਾਲ ਚਲਾਣੇ ਨੂੰ ਐਡਵੋਕੇਟ ਧਾਮੀ ਨੇ ਪੰਥ ਅਤੇ ਸਿੱਖੀ ਪ੍ਰਚਾਰ ਦੇ ਖੇਤਰ ਵਿਚ ਵੱਡਾ ਘਾਟਾ ਕਰਾਰ ਦਿੱਤਾ। ਭਾਈ ਦਰਸ਼ਨ ਸਿੰਘ ਦੇ ਗ੍ਰਹਿ ਵਿਖੇ ਪੁੱਜ ਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਪਰਿਵਾਰ ਨਾਲ ਹਮਦਰਦੀ ਪ੍ਰਗਟ ਕੀਤੀ ਅਤੇ ਵਿਛੜੀ ਰੂਹ ਨਮਿਤ ਅਰਦਾਸ ਕੀਤੀ। ਐਡਵੋਕੇਟ ਧਾਮੀ ਨੇ ਆਖਿਆ ਕਿ ਭਾਈ ਦਰਸ਼ਨ ਸਿੰਘ ਸਿੱਖ ਪੰਥ ਦੇ ਮੋਹਰੀ ਰਾਗੀਆਂ ਵਿਚ ਸਨ, ਜਿਨ੍ਹਾਂ ਨੇ ਦੇਸ਼ ਵਿਦੇਸ਼ ਅੰਦਰ ਗੁਰਬਾਣੀ ਕੀਰਤਨ ਰਾਹੀਂ ਸੰਗਤ ਨੂੰ ਸਿੱਖੀ ਨਾਲ ਜੋੜਿਆ। ਅਜਿਹੇ ਸਮਰਪਿਤ ਰਾਗੀ ਦਾ ਚਲਾਣਾ ਬੇਹੱਦ ਦੁਖਦਾਈ ਹੈ। ਉਨ੍ਹਾਂ ਕਿਹਾ ਕਿ ਭਾਈ ਦਰਸ਼ਨ ਸਿੰਘ ਦੀ ਘਾਟ ਸਿੱਖ ਪੰਥ ਅੰਦਰ ਸਦਾ ਰੜਕਦੀ ਰਹੇਗੀ। ਭਾਈ ਦਰਸ਼ਨ ਸਿੰਘ ਦੇ ਪਰਿਵਾਰ ਨਾਲ ਹਮਦਰਦੀ ਕਰਨ ਮੌਕੇ ਐਡਵੋਕੇਟ ਧਾਮੀ ਨੇ ਨਾਲ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ, ਮੈਨੇਜਰ ਸ. ਸਤਨਾਮ ਸਿੰਘ ਰਿਆੜ ਵੀ ਮੌਜੂਦ ਸਨ।੧੫ ਅਗਸਤ

# ਦੇਸ਼ ਵੰਡ ਸਮੇਂ ਜਾਨਾਂ ਗਵਾਉਣ ਵਾਲੇ ਲੱਖਾਂ ਪੰਜਾਬੀਆਂ ਦੀ ਯਾਦ 'ਚ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਅਰਦਾਸ ਸਮਾਗਮ

ਅੰਮ੍ਰਿਤਸਰ- ਸੰਨ ੧੯੪੭ 'ਚ ਭਾਰਤ ਪਾਕਿਸਤਾਨ ਦੀ ਵੰਡ ਦੌਰਾਨ ਜਾਨਾਂ ਗਵਾਉਣ ਵਾਲੇ ਲੱਖਾਂ ਪੰਜਾਬੀਆਂ ਦੀ ਯਾਦ 'ਚ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਅਰਦਾਸ ਸਮਾਗਮ ਕਰਵਾਇਆ ਗਿਆ। ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਅਨੁਸਾਰ ਪਿਛਲੇ ਸਾਲ ਪਹਿਲੀ ਵਾਰ ਇਸ ਸਬੰਧ ਵਿਚ ਸਮਾਗਮ ਕੀਤਾ ਗਿਆ ਸੀ, ਜਿਸ ਦੀ ਲਗਾਤਾਰਤਾ 'ਚ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ, ਜਿਸ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥੇ ਨੇ ਗੁਰਬਾਣੀ ਕੀਰਤਨ ਕੀਤਾ। ਵਿਛੜੀਆਂ ਰੂਹਾਂ ਨਮਿਤ ਅਰਦਾਸ ਭਾਈ ਬਲਜੀਤ ਸਿੰਘ ਨੇ ਕੀਤੀ ਅਤੇ ਸੰਗਤ ਨੂੰ ਪਾਵਨ ਹੁਕਮਨਾਮਾ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ ਨੇ ਸਰਵਣ ਕਰਵਾਇਆ।

ਸਮਾਗਮ ਦੌਰਾਨ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ ਨੇ ਸੰਬੋਧਨ ਕਰਦਿਆਂ ਕਿਹਾ ਕਿ ਸੰਨ ੧੯੪੭ ਵਿਚ ਦੇਸ਼ ਦੀ ਵੰਡ ਸਮੇਂ ਜਿਥੇ ਲੱਖਾਂ ਪੰਜਾਬੀਆਂ ਨੇ ਜਾਨਾਂ ਗੁਆਈਆਂ, ਉਥੇ ਹੀ ਲੋਕਾਂ ਨੂੰ ਆਪਣੀਆਂ ਜ਼ਮੀਨਾਂ ਜਾਇਦਾਦਾਂ ਅਤੇ ਕਾਰੋਬਾਰ ਵੀ ਛੱਡਣੇ ਪਏ। ਦੇਸ਼ ਵੰਡ ਮੌਕੇ ਸਿੱਖ ਕੌਮ ਨੂੰ ਵੀ ਆਪਣੇ ਪਾਵਨ ਗੁਰਧਾਮਾਂ ਤੋਂ ਵਿਛੜਨਾ ਪਿਆ। ਸ੍ਰੀ ਨਨਕਾਣਾ ਸਾਹਿਬ ਸਮੇਤ ਅਨੇਕਾਂ ਗੁਰ-ਅਸਥਾਨ ਪਾਕਿਸਤਾਨ ਅੰਦਰ ਰਹਿ ਗਏ, ਜਿਨ੍ਹਾਂ ਦੇ ਦਰਸ਼ਨਾਂ ਦੀ ਤਾਂਘ ਹਰ ਸਿੱਖ ਅੰਦਰ ਅੱਜ ਵੀ ਮੌਜੂਦ ਹੈ। ਉਨ੍ਹਾਂ ਕਿਹਾ ਕਿ ਅੱਜ ਦੋਵੇਂ ਦੇਸ਼ਾਂ ਦੀਆਂ ਸਰਕਾਰਾਂ ਅਜ਼ਾਦੀ ਦੇ ਜ਼ਸ਼ਨ ਮਨਾਉਂਦਿਆਂ ਉਜਾੜੇ ਦਾ ਸ਼ਿਕਾਰ ਹੋਏ ਪੰਜਾਬੀਆਂ ਨੂੰ ਬਿਲਕੁਲ ਭੁੱਲ ਚੁੱਕੀਆਂ ਹਨ। ਸਿੰਘ ਸਾਹਿਬ ਗਿਆਨੀ ਸੁਲਤਾਨ ਸਿੰਘ ਨੇ ਕਿਹਾ ਕਿ ਦੇਸ਼ ਵੰਡ ਸਮੇਂ ਮਾਰੇ ਗਏ ਇਨ੍ਹਾਂ ਬੇਕਸੂਰ ਲੋਕਾਂ ਦੀ ਯਾਦ ਵਿਚ ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸਮਾਗਮ ਕਰਕੇ ਸ਼ਰਧਾਂਜਲੀ ਭੇਟ ਕਰਨੀ ਸ਼ਲਾਘਾਯੋਗ ਕਦਮ ਹੈ, ਕਿਉਂਕਿ ਪੌਣੀ ਸਦੀ ਦੌਰਾਨ ਹੁਕਮਰਾਨਾ ਨੇ ਕਦੇ ਵੀ ਆਪਣੀਆਂ ਜਾਨਾਂ ਗਵਾਉਣ ਵਾਲਿਆਂ ਨੂੰ ਯਾਦ ਨਹੀਂ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਸਤਨਾਮ ਸਿੰਘ ਰਿਆੜ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ, ਸ. ਬਿਕਰਮਜੀਤ ਸਿੰਘ ਝੰਗੀ, ਸ. ਨਿਸ਼ਾਨ ਸਿੰਘ ਜੱਫਰਵਾਲ, ਫੈਡਰੇਸ਼ਨ ਆਗੂ ਸ. ਗੁਰਮਿੰਦਰ ਸਿੰਘ ਚਾਵਲਾ ਸਮੇਤ ਸੰਗਤਾਂ ਹਾਜ਼ਰ ਸਨ।੧੯ ਅਗਸਤ

# ਭਾਰਤੀ ਸਬ ਜੂਨੀਅਰ ਹਾਕੀ ਕੈਂਪ ਲਈ ਚੁਣੇ ਸ਼੍ਰੋਮਣੀ ਕਮੇਟੀ ਦੇ ਖਿਡਾਰੀ ਹਰਸ਼ਦੀਪ ਸਿੰਘ ਨੂੰ ਕੀਤਾ ਸਨਮਾਨਿਤ

ਅੰਮ੍ਰਿਤਸਰ- ਹਾਕੀ ਇੰਡੀਆ ਵੱਲੋਂ ਰੋੜਕਿਲ੍ਹਾ ਵਿਖੇ ਲਗਾਏ ਜਾ ਰਹੇ ਭਾਰਤੀ ਸਬ ਜੂਨੀਅਰ ਹਾਕੀ ਕੈਂਪ ਲਈ ਚੁਣੇ ਗਏ ਸ਼੍ਰੋਮਣੀ ਕਮੇਟੀ ਦੇ ਖਿਡਾਰੀ ਹਰਸ਼ਦੀਪ ਸਿੰਘ ਦਾ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਵੱਲੋਂ ਹਾਕੀ ਕਿੱਟ ਦੇ ਕੇ ਸਨਮਾਨ ਕੀਤਾ ਗਿਆ। ਦੱਸਣਯੋਗ ਹੈ ਕਿ ਹਾਕੀ ਇੰਡੀਆ ਵੱਲੋਂ ਕਰਵਾਏ ਜਾ ਰਹੇ ਭਾਰਤੀ ਸਬ ਜੂਨੀਅਰ ਹਾਕੀ ਕੈਂਪ ਲਈ ਪੰਜਾਬ ਦੇ ਪੰਜ ਖਿਡਾਰੀਆਂ ਦੀ ਚੋਣ ਹੋਈ ਹੈ, ਜਿਸ ਵਿਚ ਸ਼੍ਰੋਮਣੀ ਕਮੇਟੀ ਦੇ ਖਿਡਾਰੀ ਹਰਸ਼ਦੀਪ ਸਿੰਘ ਦੇ ਨਾਲ ਪ੍ਰਭਜੋਤ ਸਿੰਘ, ਮਨਮੀਤ ਸਿੰਘ ਰਾਏ ਖਿਡਾਰਣਾਂ ਹਰਜੀਤ ਕੌਰ ਅਤੇ ਸ਼ਰਨਜੀਤ ਕੌਰ ਵੀ ਸ਼ਾਮਲ ਹਨ।

ਇਸ ਸਬੰਧੀ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਬੱਚਿਆਂ ਨੂੰ ਪੜ੍ਹਾਈ ਦੇ ਨਾਲ-ਨਾਲ ਖੇਡਾਂ ਲਈ ਵੀ ਪ੍ਰੇਰਿਤ ਕਰਦੀ ਹੈ। ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਚਲਾਈ ਜਾ ਰਹੀ ਹਾਕੀ ਅਕੈਡਮੀ ਵਿਚ ਸੈਂਕੜੇ ਬੱਚੇ ਨਾਮਵਰ ਕੋਚਾਂ ਤੋਂ ਟ੍ਰੇਨਿੰਗ ਲੈ ਰਹੇ ਹਨ। ਉਨ੍ਹਾਂ ਕਿਹਾ ਕਿ ਦੇਸ਼ ਪੱਧਰ ਦੇ ਕੈਂਪ ਲਈ ਸ਼੍ਰੋਮਣੀ ਕਮੇਟੀ ਦੀ ਹਾਕੀ ਅਕੈਡਮੀ ਨਾਲ ਸਬੰਧਤ ਵਿਦਿਆਰਥੀ ਅਰਸ਼ਦੀਪ ਸਿੰਘ ਦੀ ਚੋਣ ਹੋਣੀ ਖੁਸ਼ੀ ਦੀ ਗੱਲ ਹੈ। ਉਨ੍ਹਾਂ ਆਸ ਪ੍ਰਗਟਾਈ ਕਿ ਇਹ ਖਿਡਾਰੀ ਆਪਣੇ ਵਧੀਆ ਪ੍ਰਦਰਸ਼ਨ ਰਾਹੀਂ ਸੰਸਥਾ ਦਾ ਨਾਮ ਰੌਸ਼ਨ ਕਰੇਗਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਇੰਚਾਰਜ ਸ. ਬਲਵਿੰਦਰ ਸਿੰਘ ਖੈਰਾਬਾਦ, ਹਾਕੀ ਐਡਵਾਈਜ਼ਰ ਸ. ਗੁਰਮੀਤ ਸਿੰਘ, ਹਾਕੀ ਕੋਚ ਸ. ਅਵਤਾਰ ਸਿੰਘ ਤੇ ਸ. ਭੁਪਿੰਦਰ ਸਮੇਤ ਹੋਰ ਹਾਜ਼ਰ ਸਨ।੧੯ ਅਗਸਤ

# ਗਿਆਨ ਪ੍ਰਚੰਡ ਪ੍ਰਸ਼ੋਨਤਰੀ ਮੁਕਾਬਲਿਆਂ ਵਿਚ ਪੁਜੀਸ਼ਨਾਂ 'ਤੇ ਆਏ ਬੱਚਿਆਂ ਨੂੰ ਭਾਈ ਗਰੇਵਾਲ ਨੇ ਕੀਤਾ ਸਨਮਾਨਿਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਡਾਇਰੈਕਟੋਰੇਟ ਆਫ ਐਜੂਕੇਸ਼ਨ ਵੱਲੋਂ ਕਰਵਾਏ ਗਏ 'ਗਿਆਨ ਪ੍ਰਚੰਡ' ਪ੍ਰਸ਼ੋਨਤਰੀ ਮੁਕਾਬਲਿਆਂ ਵਿਚ ਪਹਿਲੀਆਂ ਪੁਜੀਸ਼ਨਾਂ ਹਾਸਲ ਕਰਨ ਵਾਲੇ ਬੱਚਿਆਂ ਨੂੰ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਇਨਾਮੀ ਰਾਸ਼ੀ ਦੇ ਚੈੱਕ ਦੇ ਕੇ ਸਨਮਾਨਿਤ ਕੀਤਾ ਗਿਆ। ਬੱਚਿਆਂ ਨੂੰ ਇਹ ਚੈੱਕ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਅਤੇ ਸਕੱਤਰ ਵਿਦਿਆ ਸ. ਸੁਖਮਿੰਦਰ ਸਿੰਘ ਨੇ ਤਕਸੀਮ ਕੀਤੇ। ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਜਾਣਕਾਰੀ ਦਿੰਦਿਆਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਬੱਚਿਆਂ ਨੂੰ ਸਿੱਖ ਧਰਮ ਇਤਿਹਾਸ ਅਤੇ ਵਿਰਸੇ ਤੋਂ ਜਾਣੂ ਕਰਵਾਉਣ ਲਈ ਵੱਖ-ਵੱਖ ਉਪਰਾਲੇ ਕੀਤੇ ਜਾਂਦੇ ਹਨ। ਇਸੇ ਤਹਿਤ ਹੀ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਿਰਦੇਸ਼ਾਂ ਅਨੁਸਾਰ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਡਾਇਰੈਕਟੋਰੇਟ ਆਫ਼ ਐਜੂਕੇਸ਼ਨ ਵੱਲੋਂ ਵੱਖ-ਵੱਖ ਸਕੂਲਾਂ ਦੇ ਬੱਚਿਆਂ ਦੇ 'ਗਿਆਨ ਪ੍ਰਚੰਡ' ਪ੍ਰਸ਼ਨੋਤਰੀ ਮੁਕਾਬਲੇ ਕਰਵਾਏ ਗਏ। ਉਨ੍ਹਾਂ ਦੱਸਿਆ ਕਿ ਇਨ੍ਹਾਂ ਮੁਕਾਬਲਿਆਂ ਵਿਚ ੪੮ ਟੀਮਾਂ ਨੇ ਭਾਗ ਲਿਆ, ਜਿਨ੍ਹਾਂ ਵਿੱਚੋਂ ਪਹਿਲੇ, ਦੂਜੇ ਅਤੇ ਤੀਜੇ ਸਥਾਨ 'ਤੇ ਆਉਣ ਵਾਲੇ ਬੱਚਿਆਂ ਨੂੰ ਇਨਾਮੀ ਰਾਸ਼ੀ ਦੇ ਚੈੱਕ ਦਿੱਤੇ ਗਏ। ਉਨ੍ਹਾਂ ਦੱਸਿਆ ਕਿ ਪਹਿਲੇ ਸਥਾਨ 'ਤੇ ਆਉਣ ਵਾਲੀ ਟੀਮ ਨੂੰ ੧ ਲੱਖ ਰੁਪਏ, ਦੂਜੇ ਸਥਾਨ 'ਤੇ ਆਈ ਟੀਮ ਨੂੰ ੭੫ ਹਜ਼ਾਰ ਤੇ ਤੀਜੇ ਸਥਾਨ ਵਾਲੀ ਟੀਮ ਨੂੰ ੫੧ ਹਜ਼ਾਰ ਰੁਪਏ ਦੀ ਰਾਸ਼ੀ ਨਾਲ ਨਿਵਾਜਿਆ ਗਿਆ ਹੈ। ਇਸੇ ਤਰ੍ਹਾਂ ਚੌਥੇ ਸਥਾਨ 'ਤੇ ਰਹੀ ਟੀਮ ਨੂੰ ਵੀ ਹੌਂਸਲਾ ਅਫ਼ਜਾਈ ਵਜੋਂ ੨੧ ਹਜ਼ਾਰ ਰੁਪਏ ਦਿੱਤੇ ਗਏ ਹਨ। ਉਨ੍ਹਾਂ ਕਿਹਾ ਕਿ ਅਜਿਹੇ ਮੁਕਾਬਲੇ ਬੱਚਿਆਂ ਅੰਦਰ ਧਰਮ ਪ੍ਰਤੀ ਰੁਚੀ

ਪੈਦਾ ਕਰਦੇ ਹਨ ਅਤੇ ਬੱਚਿਆਂ ਨੂੰ ਆਪਣੇ ਇਤਿਹਾਸ, ਵਿਰਸੇ ਅਤੇ ਪ੍ਰੰਪਰਾਵਾਂ ਦੀ ਜਾਣਕਾਰੀ ਮਿਲਦੀ ਹੈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਵਿਦਿਅਕ ਸਕੱਤਰ ਸ. ਸੁਖਮਿੰਦਰ ਸਿੰਘ, ਇੰਚਾਰਜ ਸ. ਕਾਰਜ ਸਿੰਘ, ਸ. ਗੁਰਪ੍ਰਤਾਪ ਸਿੰਘ, ਸ. ਇੰਦਰਮੋਹਨ ਸਿੰਘ ਤੇ ਸਕੂਲਾਂ ਦੇ ਅਧਿਆਪਕ ਸਾਹਿਬਾਨ ਵੀ ਹਾਜ਼ਰ ਸਨ।੧੭ ਅਗਸਤ

# ਕੁਝ ਜ਼ਿਲ੍ਹਿਆਂ 'ਚ ਮੁੜ ਹੜ੍ਹਾਂ ਦੀ ਸਥਿਤੀ ਦੇ ਮੱਦੇਨਜ਼ਰ ਸ਼੍ਰੋਮਣੀ ਕਮੇਟੀ ਵੱਲੋਂ ਪੀੜ੍ਹਤਾਂ ਲਈ ਸਹਾਇਤਾ ਕੇਂਦਰ ਸਥਾਪਤ

## ਸ਼੍ਰੋਮਣੀ ਕਮੇਟੀ ਅਜਿਹੀ ਔਖੀ ਘੜੀ ਵਿਚ ਮਾਨਵਤਾ ਦੇ ਨਾਲ ਖੜ੍ਹਨਾ ਆਪਣਾ ਫ਼ਰਜ਼ ਸਮਝਦੀ ਹੈ- ਐਡਵੋਕੇਟ ਧਾਮੀ

ਅੰਮ੍ਰਿਤਸਰ- ਪੰਜਾਬ ਦੇ ਕੁਝ ਜ਼ਿਲ੍ਹਿਆਂ ਵਿਚ ਆਏ ਹੜ੍ਹਾਂ ਦੇ ਮੱਦੇਨਜ਼ਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਲਗਾਤਾਰ ਸੇਵਾਵਾਂ ਦਿੱਤੀਆਂ ਜਾ ਰਹੀਆਂ ਹਨ। ਕੁਝ ਜ਼ਿਲ੍ਹਿਆਂ ਵਿਚ ਦੁਬਾਰਾ ਹੜ੍ਹ ਆਉਣ ਕਾਰਨ ਪ੍ਰਭਾਵਿਤ ਹੋਏ ਲੋਕਾਂ ਦੀ ਸਹਾਇਤਾ ਲਈ ਸ਼੍ਰੋਮਣੀ ਕਮੇਟੀ ਵੱਲੋਂ ਲੰਗਰ ਸਹਾਇਤਾ ਕੇਂਦਰ ਸਥਾਪਤ ਕੀਤੇ ਗਏ ਹਨ, ਤਾਂ ਜੋ ਹੜ੍ਹ ਪੀੜ੍ਹਤਾਂ ਦੀ ਹਰ ਸੰਭਵ ਮੱਦਦ ਕੀਤੀ ਜਾ ਸਕੇ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦਫ਼ਤਰ ਤੋਂ ਜਾਰੀ ਬਿਆਨ ਵਿਚ ਕਿਹਾ ਕਿ ਮੁਸ਼ਕਲ ਦੇ ਸਮੇਂ ਮਾਨਵਤਾ ਨਾਲ ਖੜ੍ਹਨਾ ਸ਼੍ਰੋਮਣੀ ਕਮੇਟੀ ਆਪਣਾ ਫ਼ਰਜ਼ ਸਮਝਦੀ ਹੈ ਅਤੇ ਗੁਰੂ ਦਰਸਾਏ ਮਾਰਗ ਅਨੁਸਾਰ ਸਿੱਖ ਸੰਸਥਾ ਲੋੜਵੰਦਾਂ ਲਈ ਨਿਰੰਤਰ ਕਾਰਜਸ਼ੀਲ ਹੈ।

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਬੀਤੇ ਦਿਨਾਂ ਦੌਰਾਨ ਹੜ੍ਹ ਦੀ ਮਾਰ ਹੇਠ ਆਏ ਇਲਾਕਿਆਂ ਵਿਚ ਸ਼੍ਰੋਮਣੀ ਕਮੇਟੀ ਵੱਲੋਂ ਪੀੜ੍ਹਤਾਂ ਲਈ ਰਿਹਾਇਸ਼, ਲੰਗਰ ਅਤੇ ਹੋਰ ਲੋੜੀਂਦੀਆਂ ਵਸਤਾਂ ਦੇ ਪ੍ਰਬੰਧਾਂ ਦੇ ਨਾਲ-ਨਾਲ ਪਸ਼ੂਆਂ ਲਈ ਚਾਰੇ ਦਾ ਵੀ ਪ੍ਰਬੰਧ ਕੀਤਾ ਗਿਆ ਸੀ। ਉਨ੍ਹਾਂ ਕਿਹਾ ਕਿ ਹੁਣ ਫਿਰ ਪੰਜਾਬ ਦੇ ਕੁਝ ਜ਼ਿਲ੍ਹਿਆਂ ਅੰਦਰ ਹੜ੍ਹ ਆਉਣ ਕਾਰਨ ਸ਼੍ਰੋਮਣੀ ਕਮੇਟੀ ਪੀੜ੍ਹਤਾਂ ਦੀ ਮੱਦਦ ਲਈ ਕਾਰਜਸ਼ੀਲ ਹੈ। ਉਨ੍ਹਾਂ ਕਿਹਾ ਕਿ ਹੜ੍ਹ ਪੀੜਤਾਂ ਦੀ ਸਹੂਲਤ ਲਈ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ, ਗੁਰਦੁਆਰਾ ਸ੍ਰੀ ਬਾਰਠ ਸਾਹਿਬ ਪਠਾਨਕੋਟ, ਗੁਰਦੁਆਰਾ ਗਰਨਾ ਸਾਹਿਬ ਬੋਦਲ ਹੁਸ਼ਿਆਰਪੁਰ ਤੇ ਗੁਰਦੁਆਰਾ ਸਾਹਿਬ ਪਾਤਸ਼ਾਹੀ ਨੌਵੀਂ ਬਾਬਾ ਬਕਾਲਾ ਸਾਹਿਬ ਵਿਖੇ ਕੇਂਦਰ ਸਥਾਪਤ ਕੀਤੇ ਗਏ ਹਨ। ਉਨ੍ਹਾਂ ਕਿਹਾ ਕਿ ਇਨ੍ਹਾਂ ਗੁਰਦੁਆਰਾ ਸਾਹਿਬਾਨ ਤੋਂ ਹੜ੍ਹ ਪ੍ਰਭਾਵਿਤ ਇਲਾਕਿਆਂ ਲਈ ਲੰਗਰ ਅਤੇ ਹੋਰ ਲੋੜੀਂਦੀਆਂ ਵਸਤਾਂ ਪਹੁੰਚਾਉਣ ਲਈ ਦਿਸ਼ਾ ਨਿਰਦੇਸ਼ ਜਾਰੀ ਕਰ ਦਿੱਤੇ ਗਏ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਅਪੀਲ ਕੀਤੀ ਕਿ ਹੜ੍ਹ ਪ੍ਰਭਾਵਿਤ ਲੋਕ ਸਬੰਧਤ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਕਾਂ ਨਾਲ ਸਹਾਇਤਾ ਲਈ ਸੰਪਰਕ ਕਰਨ।੧੭ ਅਗਸਤ

# ਗੁਰੂ ਘਰਾਂ ਅੰਦਰ ਖਿਡੌਣੇ ਚੜ੍ਹਾਉਣ ਦੀ ਮਨਮਤਿ ਤੋਂ ਗੁਰੇਜ਼ ਕਰੇ ਸੰਗਤ- ਸ਼੍ਰੋਮਣੀ ਕਮੇਟੀ

## ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਅਨੁਸਾਰ ਸ਼੍ਰੋਮਣੀ ਕਮੇਟੀ ਨੇ ਗੁਰਦੁਆਰਾ ਮੈਨੇਜਰਾਂ ਨੂੰ ਲਿਖਿਆ ਪੱਤਰ

ਅੰਮ੍ਰਿਤਸਰ- ਗੁਰਦੁਆਰਾ ਸਾਹਿਬਾਨ ਵਿਖੇ ਸੰਗਤਾਂ ਵੱਲੋਂ ਸ਼ਰਧਾ ਦੇ ਨਾਂ 'ਤੇ ਖਿਡੌਣੇ ਚੜ੍ਹਾਉਣ 'ਤੇ ਰੋਕ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਵੱਲੋਂ ਹੋਏ ਆਦੇਸ਼ ਅਨੁਸਾਰ

ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਸਮੂਹ ਗੁਰਦੁਆਰਾ ਸਾਹਿਬਾਨ ਦੇ ਮੈਨੇਜਰਾਂ ਨੂੰ ਸਰਕੂਲਰ ਜਾਰੀ ਕੀਤਾ ਗਿਆ ਹੈ। ਸ਼੍ਰੋਮਣੀ ਕਮੇਟੀ ਦੇ ਸਕੱਤਰ ਵੱਲੋਂ ਗੁਰਦੁਆਰਾ ਮੈਨੇਜਰਾਂ ਨੂੰ ਭੇਜੇ ਪੱਤਰ ਵਿਚ ਗੁਰੂ ਘਰਾਂ ਦੀ ਮਰਯਾਦਾ ਵਿਰੁੱਧ ਖਿਡੌਣੇ ਆਦਿ ਚੜ੍ਹਾਉਣ ਦੀ ਮਨਮਤਿ ਰੋਕਣ ਲਈ ਆਖਿਆ ਗਿਆ ਹੈ। ਇਸ ਸਬੰਧੀ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਕੁਝ ਗੁਰਦੁਆਰਾ ਸਾਹਿਬਾਨ ਵਿਖੇ ਸੰਗਤਾਂ ਵੱਲੋਂ ਸ਼ਰਧਾ ਦੇ ਨਾਂ 'ਤੇ ਖਿਡੌਣੇ (ਜਹਾਜ਼) ਚੜ੍ਹਾਏ ਜਾਂਦੇ ਹਨ, ਜੋ ਮਰਯਾਦਾ ਅਨੁਸਾਰ ਉਚਿਤ ਨਹੀਂ ਹਨ। ਉਨ੍ਹਾਂ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਾਹਿਬ ਵੱਲੋਂ ਅਜਿਹੀਆਂ ਮਨਮਤੀ ਕਾਰਵਾਈਆਂ ਨੂੰ ਰੋਕਣ ਲਈ ਆਦੇਸ਼ ਜਾਰੀ ਹੋਇਆ ਸੀ, ਜਿਸ ਦੀ ਪਾਲਣਾ ਕਰਨ ਲਈ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਗੁਰਦੁਆਰਾ ਸਾਹਿਬਾਨ ਦੇ ਮੈਨੇਜਰ ਨੂੰ ਪੱਤਰ ਜਾਰੀ ਕੀਤਾ ਗਿਆ ਹੈ। ਸ. ਪ੍ਰਤਾਪ ਸਿੰਘ ਨੇ ਸੰਗਤਾਂ ਨੂੰ ਵੀ ਅਪੀਲ ਕੀਤੀ ਕਿ ਉਹ ਗੁਰੂ ਸਾਹਿਬ ਦੇ ਸਤਿਕਾਰ ਤੇ ਗੁਰਦੁਆਰਾ ਸਾਹਿਬਾਨ ਦੀ ਮਰਯਾਦਾ ਨੂੰ ਧਿਆਨ ਵਿਚ ਰੱਖਦਿਆਂ ਗੁਰਦੁਆਰਾ ਸਾਹਿਬ ਅੰਦਰ ਖਿਡੌਣੇ (ਜਹਾਜ਼) ਆਦਿ ਨਾ ਚੜ੍ਹਾਉਣ। ਉਨ੍ਹਾਂ ਪ੍ਰਚਾਰਕ ਜਥਿਆਂ ਨੂੰ ਵੀ ਅਪੀਲ ਕੀਤੀ ਕਿ ਉਹ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਹੋਏ ਆਦੇਸ਼ ਤੋਂ ਵੱਧ ਤੋਂ ਵੱਧ ਸੰਗਤਾਂ ਨੂੰ ਜਾਣੂ ਕਰਵਾਉਣ।੧੯ ਅਗਸਤ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪੁੱਜਦੀ ਸੰਗਤ ਦਾ ਸਵਾਗਤ ਤੇ ਸਤਿਕਾਰ ਕਰਨਾ ਸਾਡਾ ਮੁੱਢਲਾ ਫ਼ਰਜ਼- ਭਾਈ ਗਰੇਵਾਲ

## ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਨੇ ਪਰਕਰਮਾਂ ਦੇ ਕਰਮਚਾਰੀਆਂ ਨਾਲ ਇਕੱਤਰਤਾ ਕਰਕੇ ਕੀਤੀਆਂ ਵਿਚਾਰਾਂ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਵਿਖੇ ਸੰਗਤ ਦੀ ਭਰਵੀਂ ਆਮਦ ਦੇ ਮੱਦੇਨਜ਼ਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਜਿਥੇ ਲੋੜੀਂਦੇ ਪ੍ਰਬੰਧ ਕੀਤੇ ਜਾਂਦੇ ਹਨ, ਉਥੇ ਹੀ ਸ੍ਰੀ ਦਰਬਾਰ ਸਾਹਿਬ ਦੀਆਂ ਪਰਕਰਮਾਂ ਅੰਦਰ ਸੇਵਾ ਨਿਭਾਅ ਰਹੇ ਕਰਮਚਾਰੀਆਂ ਵੱਲੋਂ ਨਿਭਾਈ ਜਾਂਦੀ ਭੂਮਿਕਾ ਵੀ ਬੇਹੱਦ ਅਹਿਮ ਹੈ। ਇਨ੍ਹਾਂ ਕਰਮਚਾਰੀਆਂ ਨੂੰ ਸਮੇਂ-ਸਮੇਂ 'ਤੇ ਡਿਊਟੀ ਪ੍ਰਤੀ ਚੇਤੰਨ ਕਰਨ ਲਈ ਕੀਤੀਆਂ ਜਾਂਦੀਆਂ ਇਕੱਤਰਤਾਵਾਂ ਤਹਿਤ ਇਕ ਵਿਸ਼ੇਸ਼ ਬੈਠਕ ਕੀਤੀ ਗਈ, ਜਿਸ ਵਿਚ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਸ਼ਾਮਲ ਹੋ ਕੇ ਵਿਚਾਰ ਸਾਂਝੇ ਕੀਤੇ।

ਇਸ ਮੌਕੇ ਭਾਈ ਗਰੇਵਾਲ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਹਰ ਸ਼ਰਧਾਲੂ ਸ਼ਰਧਾ ਤੇ ਸਤਿਕਾਰ ਦੀ ਭਾਵਨਾ ਨਾਲ ਪੁੱਜਦਾ ਹੈ, ਜਿਸ ਦਾ ਸਵਾਗਤ ਅਤੇ ਸਤਿਕਾਰ ਕਰਨਾ ਸਾਡਾ ਮੁੱਢਲਾ ਫ਼ਰਜ਼ ਹੈ। ਇਸ ਕਾਰਜ ਵਿਚ ਪਰਕਰਮਾਂ ਦੇ ਸੇਵਾਦਾਰਾਂ ਦੀ ਅਹਿਮ ਜ਼ੁੰਮੇਵਾਰੀ ਹੈ। ਉਨ੍ਹਾਂ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸੰਗਤ ਦੀ ਨਿਰੰਤਰ ਵਧਦੀ ਆਮਦ ਕਾਰਨ ਪ੍ਰਬੰਧਾਂ ਵਿਚ ਸਮੇਂ-ਸਮੇਂ ਲੋੜੀਂਦੀਆਂ ਤਬਦੀਲੀਆਂ ਅਤੇ ਚੇਤਨਤਾ ਵਿਚ ਪੁਖਤਗੀ ਬਹੁਤ ਜ਼ਰੂਰੀ ਹੈ। ਜੇਕਰ ਕਿਸੇ ਵੀ ਕਾਰਨ ਸ਼ਰਧਾਲੂ ਦੇ ਮਨ ਨੂੰ ਠੇਸ ਪੁੱਜਦੀ ਹੈ ਤਾਂ ਉਸ ਦਾ ਅਸਰ ਸਿੱਖ ਸੰਸਥਾ 'ਤੇ ਪੈਣਾ ਸੁਭਾਵਕ ਹੈ। ਉਨ੍ਹਾਂ ਕਿਹਾ ਕਿ ਭਾਵੇਂ ਪਹਿਲਾਂ ਹੀ ਪਰਕਰਮਾਂ ਦੇ ਕਰਮਚਾਰੀ ਆਪਣੀ ਜ਼ੁੰਮੇਵਾਰੀ ਬੇਹਤਰ ਢੰਗ ਨਾਲ ਨਿਭਾਅ ਰਹੇ ਹਨ, ਪਰ ਸਮੇਂ-ਸਮੇਂ 'ਤੇ ਹੋਰ ਬੇਹਤਰ ਪ੍ਰਬੰਧਾਂ ਲਈ ਵਿਚਾਰ-ਵਟਾਂਦਰਾ ਅਤੇ ਸੁਝਾਅ ਚੰਗੇ ਨਤੀਜੇ ਦਿੰਦੇ ਹਨ। ਉਨ੍ਹਾਂ ਕਿਹਾ ਕਿ ਗਰਮੀ ਦੀਆਂ ਛੁੱਟੀਆਂ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸੰਗਤਾਂ ਦੀ ਵੱਡੀ ਹਾਜ਼ਰੀ ਦੌਰਾਨ ਸੇਵਾਦਾਰਾਂ ਵੱਲੋਂ ਤਨਦੇਹੀ ਨਾਲ ਨਿਭਾਈ ਡਿਊਟੀ ਸ਼ਲਾਘਾਯੋਗ

ਹੈ ਅਤੇ ਭਵਿੱਖ ਅੰਦਰ ਵੀ ਇਸੇ ਦਿਸ਼ਾ ਵਿਚ ਹੀ ਸੇਵਾਵਾਂ ਦੀ ਆਸ ਕਰਦੇ ਹਾਂ। ਇਸ ਮੌਕੇ ਪਰਕਰਮਾਂ ਦੇ ਕਰਮਚਾਰੀਆਂ ਵੱਲੋਂ ਡਿਊਟੀ ਦੌਰਾਨ ਹੋਏ ਨਿੱਜੀ ਤਜ਼ਰਬਿਆਂ 'ਚੋਂ ਕਈ ਸੁਝਾਅ ਵੀ ਦਿੱਤੇ ਗਏ।

੧੮ ਅਗਸਤ

# ਸਰਕਾਰ ਵੱਲੋਂ ਕਿਸਾਨਾਂ 'ਤੇ ਲਾਠੀਚਾਰਜ ਦੀ ਐਡਵੋਕੇਟ ਧਾਮੀ ਨੇ ਕੀਤੀ ਸਖ਼ਤ ਨਿੰਦਾ

## ਕਿਸਾਨਾਂ ਨੂੰ ਬਣਦੇ ਹੱਕ ਦੇਣ ਦੀ ਬਜਾਏ ਸਰਕਾਰ ਕਰ ਰਹੀ ਧੱਕਾ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜਾਬ ਦੀ ਆਮ ਆਦਮੀ ਪਾਰਟੀ ਸਰਕਾਰ ਵੱਲੋਂ ਲੌਂਗੋਵਾਲ ਵਿਖੇ ਕਿਸਾਨਾਂ ਉੱਤੇ ਕੀਤੇ ਗਏ ਲਾਠੀਚਾਰਜ ਦੀ ਸਖ਼ਤ ਨਿੰਦਾ ਕਰਦਿਆਂ ਇਸ ਦੌਰਾਨ ਜਾਨ ਗੁਆਉਣ ਵਾਲੇ ਕਿਸਾਨ ਦੇ ਪਰਿਵਾਰ ਨਾਲ ਸੰਵੇਦਨਾ ਪ੍ਰਗਟ ਕੀਤੀ ਹੈ। ਉਨ੍ਹਾਂ ਕਿਹਾ ਕਿ ਇਹ ਕਾਰਵਾਈ ਦੁਖਦਾਈ ਹੋਣ ਦੇ ਨਾਲ ਨਾਲ ਸਰਕਾਰ ਦੀ ਲੋਕਾਂ ਪ੍ਰਤੀ ਜਿੰਮੇਵਾਰੀ ਦੇ ਵਿਰੁੱਧ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਪੰਜਾਬ ਅੰਦਰ ਕੁਦਰਤੀ ਆਫਤ ਹੜ੍ਹ ਕਾਰਨ ਬਣੇ ਹਾਲਾਤ ਉਪਰੰਤ ਕਿਸਾਨ ਜਥੇਬੰਦੀਆਂ ਲਗਾਤਾਰ ਆਪਣੀਆਂ ਹੱਕੀ ਮੰਗਾਂ ਲਈ ਸੰਘਰਸ਼ ਕਰ ਰਹੀਆਂ ਹਨ, ਜਿਸ ਦੀ ਸ਼੍ਰੋਮਣੀ ਕਮੇਟੀ ਹਿਮਾਇਤ ਕਰਦੀ ਹੈ। ਉਨ੍ਹਾਂ ਕਿਹਾ ਕਿ ਇੱਕ ਪਾਸੇ ਹੜ੍ਹ ਕਾਰਨ ਕਿਸਾਨਾਂ ਨੂੰ ਫਸਲਾਂ ਦਾ ਭਾਰੀ ਨੁਕਸਾਨ ਝੱਲਣਾ ਪੈ ਰਿਹਾ ਹੈ ਅਤੇ ਦੂਸਰੇ ਪਾਸੇ ਸਰਕਾਰ ਕਿਸਾਨਾਂ 'ਤੇ ਤਸ਼ੱਦਦ ਕਰ ਰਹੀ ਹੈ। ਉਨ੍ਹਾਂ ਕਿਹਾ ਕਿ ਲੌਂਗੋਵਾਲ ਵਿਖੇ ਸੰਘਰਸ਼ ਕਰ ਰਹੇ ਕਿਸਾਨਾਂ ਵਿਰੁੱਧ ਸੰਗੀਨ ਧਾਰਾਵਾਂ ਤਹਿਤ ਪਰਚੇ ਦਰਜ ਕਰਨਾ ਅਤਿ ਨਿੰਦਣਯੋਗ ਕਾਰਵਾਈ ਹੈ, ਜਿਸ ਨੂੰ ਸਰਕਾਰ ਤੁਰੰਤ ਵਾਪਸ ਲਵੇ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਕਿਸਾਨ ਪੂਰੇ ਦੇਸ਼ ਲਈ ਅੰਨ ਦੀ ਪੂਰਤੀ ਕਰਦੇ ਹਨ ਅਤੇ ਪੰਜਾਬ ਦੇ ਕਿਸਾਨਾਂ ਨੇ ਕੁਦਰਤੀ ਆਫਤਾਂ ਸਮੇਂ ਵੀ ਹਮੇਸ਼ਾ ਖੁੱਲ੍ਹੇ ਦਿਲ ਨਾਲ ਮਨੁੱਖਤਾ ਦੀ ਸੇਵਾ ਕੀਤੀ ਹੈ। ਉਨ੍ਹਾਂ ਕਿਹਾ ਜਦਕਿ ਸਰਕਾਰ ਕਿਸਾਨਾਂ ਨੂੰ ਬਣਦੇ ਹੱਕ ਦੇਣ ਦੀ ਬਜਾਏ ਉਨ੍ਹਾਂ ਨਾਲ ਧੱਕਾ ਕਰ ਰਹੀ ਹੈ। ਪੰਜਾਬ ਕਿਸਾਨੀ ਅਧਾਰਤ ਸੂਬਾ ਹੈ ਜਿੱਥੇ ਬਹੁਗਿਣਤੀ ਲੋਕ ਇਸ ਕਿੱਤੇ ਨਾਲ ਜੁੜੇ ਹੋਏ ਹਨ। ਚੋਣਾਂ ਸਮੇਂ ਕਿਸਾਨਾਂ ਨਾਲ ਕਈ ਵਾਅਦੇ ਕਰਨ ਵਾਲੀ ਆਮ ਆਦਮੀ ਪਾਰਟੀ ਦੀ ਮੌਜੂਦਾ ਸਰਕਾਰ ਹੁਣ ਉਨ੍ਹਾਂ ਦੀਆਂ ਹੱਕੀ ਮੰਗਾਂ ਪੂਰੀਆਂ ਕਰਨ ਤੋਂ ਭੱਜ ਰਹੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਇਹ ਸਰਕਾਰ ਦੀ ਜਿੰਮੇਵਾਰੀ ਬਣਦੀ ਹੈ ਕਿ ਉਹ ਸੂਬੇ ਦੀ ਆਰਥਿਕਤਾ ਨੂੰ ਮਜ਼ਬੂਤ ਕਰਨ ਵਾਲੇ ਕਿੱਤੇ ਕਿਸਾਨੀ ਨੂੰ ਉੱਚਾ ਚੁੱਕਣ ਲਈ ਕਾਰਜ ਕਰੇ, ਪਰ ਸਰਕਾਰ ਇਸ ਤੋਂ ਭੱਜਦਿਆਂ ਕਿਸਾਨਾਂ ਨੂੰ ਦਬਾ ਰਹੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਵਚਨਬੱਧਤਾ ਪ੍ਰਗਟਾਈ ਕਿ ਸਿੱਖ ਸੰਸਥਾ ਲੋੜ ਪੈਣ ਉੱਤੇ ਸੰਘਰਸ਼ ਕਰ ਰਹੇ ਕਿਸਾਨਾਂ ਨੂੰ ਹਰ ਤਰ੍ਹਾਂ ਦਾ ਸਹਿਯੋਗ ਕਰੇਗੀ। ੨੨ ਅਗਸਤ

# ਸਿੱਖ ਕਤਲੇਆਮ ਦੇ ਦੋਸ਼ੀ ਸੱਜਣ ਕੁਮਾਰ ਤੋਂ ਜਨਕਪੁਰੀ ਤੇ ਵਿਕਾਸਪੁਰੀ ਕੇਸ 'ਚ ਧਾਰਾ 302 ਹਟਾਉਣਾ ਮੰਦਭਾਗਾ- ਐਡਵੋਕੇਟ ਧਾਮੀ

ਅੰਮ੍ਰਿਤਸਰ- ਦਿੱਲੀ 'ਚ ੧੯੮੪ ਸਿੱਖ ਕਤਲੇਆਮ ਦੇ ਦੋਸ਼ੀ ਕਾਂਗਰਸ ਆਗੂ ਸੱਜਣ ਕੁਮਾਰ ਵਿਰੁੱਧ

ਜਨਕਪੁਰੀ ਤੇ ਵਿਕਾਸਪੁਰੀ ਮਾਮਲੇ ਵਿਚ ਚੱਲ ਰਹੇ ਕੇਸ 'ਚੋਂ ਧਾਰਾ ੩੦੨ ਹਟਾਉਣੀ ਮੰਦਭਾਗੀ ਹੈ। ਪਿਛਲੇ ੩੯ ਸਾਲਾਂ ਤੋਂ ਇਨਸਾਫ਼ ਦੀ ਮੰਗ ਕਰ ਰਹੇ ਪੀੜਤਾਂ ਨੂੰ ਇਸ ਨਾਲ ਮਾਨਸਿਕ ਸੱਟ ਵੱਜੀ ਹੈ। ਇਹ ਪ੍ਰਗਟਾਵਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜਾਰੀ ਇੱਕ ਬਿਆਨ ਵਿਚ ਕੀਤਾ।

ਐਡਵੋਕੇਟ ਧਾਮੀ ਨੇ ਕਿਹਾ ਕਿ ੧੯੮੪ ਦਾ ਸਿੱਖ ਕਤਲੇਆਮ ਮਨੁੱਖੀ ਇਤਿਹਾਸ ਵਿੱਚ ਮਾਨਵ ਵਿਰੋਧੀ ਕਰੂਰ ਕਾਰੇ ਦੀ ਸਿਖਰ ਵਜੋਂ ਅੰਕਿਤ ਹੈ, ਜਿਸ ਦੇ ਪੀੜਤ ਕਰੀਬ ੪ ਦਹਾਕਿਆਂ ਤੋਂ ਇਨਸਾਫ਼ ਲਈ ਸੰਘਰਸ਼ ਕਰ ਰਹੇ ਹਨ, ਪਰੰਤੂ ਦੁੱਖ ਦੀ ਗੱਲ ਹੈ ਕਿ ਪੀੜਤਾਂ ਨੂੰ ਨਿਆਂ ਨਹੀਂ ਦਿੱਤਾ ਜਾ ਰਿਹਾ।

ਉਨ੍ਹਾਂ ਕਿਹਾ ਕਿ ਕਾਂਗਰਸ ਆਗੂ ਸੱਜਣ ਕੁਮਾਰ ਸਾਫ਼ ਤੌਰ 'ਤੇ ਦਿੱਲੀ ਸਿੱਖ ਕਤੇਲਆਮ ਦਾ ਦੋਸ਼ੀ ਹੈ, ਜੋ ਪਹਿਲਾਂ ਹੀ ਇੱਕ ਕੇਸ ਵਿਚ ਕੈਦ ਕੱਟ ਰਿਹਾ ਹੈ। ਭਾਵੇਂ ਕਿ ਜਨਕਪੁਰੀ ਤੇ ਵਿਕਾਸਪੁਰੀ ਮਾਮਲੇ ਵਿੱਚ ਕਈ ਧਾਰਾਵਾਂ ਤਹਿਤ ਅਦਾਲਤ ਵੱਲੋਂ ਦੋਸ਼ ਆਇਦ ਕਰਨਾ ਸਵਾਗਤਯੋਗ ਹੈ ਪਰ ਧਾਰਾ ੩੦੨ ਹਟਾਉਣੀ ਠੀਕ ਨਹੀਂ ਹੈ, ਕਿਉਂਕਿ ਇਹ ਮਾਮਲਾ ਸਿੱਖਾਂ ਦੇ ਕਤਲੇਆਮ ਨਾਲ ਜੁੜਿਆ ਹੋਇਆ ਹੈ। ਉਨ੍ਹਾਂ ਕਿਹਾ ਕਿ ਸੱਜਣ ਕੁਮਾਰ ਨੂੰ ਹਰ ਕੇਸ ਵਿਚ ਸਖ਼ਤ ਤੋਂ ਸਖ਼ਤ ਸਜ਼ਾ ਮਿਲਣੀ ਚਾਹੀਦੀ ਹੈ ਤਾਂ ਜੋ ਸਿੱਖ ਕਤਲੇਆਮ ਦੇ ਪੀੜਤਾਂ ਨੂੰ ਇਨਸਾਫ਼ ਮਿਲ ਸਕੇ। ਉਨ੍ਹਾਂ ਕਿਹਾ ਕਿ ਸਰਕਾਰ ਵਿਸ਼ੇਸ਼ ਜਾਂਚ ਟੀਮ ਦੀ ਇਹ ਜ਼ਿੰਮੇਵਾਰੀ ਬਣਦੀ ਹੈ ਕਿ ਇਸ ਦੋਸ਼ੀ ਨੂੰ ਸਖ਼ਤ ਸਜ਼ਾ ਦਿਵਾਉਣ ਲਈ ਯਤਨ ਕਰੇ ਅਤੇ ਜਨਕਪੁਰੀ ਤੇ ਵਿਕਾਸਪੁਰੀ ਕੇਸ ਦੇ ਮਾਮਲੇ ਵਿਚ ਦਿੱਲੀ ਦੀ ਰਾਊਜ਼ ਐਵੇਨਿਊ ਅਦਾਲਤ ਵੱਲੋਂ ਹਟਾਈ ਗਈ ਧਾਰਾ ੩੦੨ ਨੂੰ ਮੁੜ ਸ਼ਾਮਲ ਕਰਵਾਉਣ ਲਈ ਕਾਰਵਾਈ ਕਰੇ।੨੩ ਅਗਸਤ

# ਅਮਰੀਕਾ 'ਚ ਭਾਰਤੀ ਅੰਬੈਸਡਰ ਸ. ਤਰਨਜੀਤ ਸਿੰਘ ਸੰਧੂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਏ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਪੁੱਜੇ ਅਮਰੀਕਾ 'ਚ ਭਾਰਤੀ ਅੰਬੈਸਡਰ ਸ. ਤਰਨਜੀਤ ਸਿੰਘ ਸੰਧੂ ਨੂੰ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਸਕੱਤਰ ਸ. ਪ੍ਰਤਾਪ ਸਿੰਘ ਤੇ ਹੋਰ ਅਧਿਕਾਰੀਆਂ ਨੇ ਸਨਮਾਨਿਤ ਕੀਤਾ। ਇਸ ਦੌਰਾਨ ਸ. ਤਰਨਜੀਤ ਸਿੰਘ ਸੰਧੂ ਨੇ ਆਪਣੇ ਦਾਦੇ ਦੇ ਨਾਂ 'ਤੇ ਬਣੇ ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਸਥਿਤ ਸ. ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਪੁੱਜ ਕੇ ਆਪਣੇ ਪੁਰਖਿਆਂ ਦੀ ਯਾਦ ਤਾਜ਼ਾ ਕੀਤੀ। ਇਸ ਮੌਕੇ ਸ. ਤਰਨਜੀਤ ਸਿੰਘ ਸੰਧੂ ਨੇ ਆਖਿਆ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸਮੁੱਚੀ ਮਨੁੱਖਤਾ ਲਈ ਆਸਥਾ ਦਾ ਕੇਂਦਰ ਹੈ, ਜਿਥੋਂ ਮਨੁੱਖ ਨੂੰ ਰੂਹਾਨੀ ਸ਼ਕਤੀ ਮਿਲਦੀ ਹੈ। ਉਹ ਵੀ ਹਰ ਸਾਲ ਗੁਰੂ ਸਾਹਿਬ ਦਾ ਆਸ਼ੀਰਵਾਦ ਲੈਣ ਲਈ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਲਈ ਪੁੱਜਦੇ ਹਨ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਨਾਲ ਉਨ੍ਹਾਂ ਦੇ ਪਰਿਵਾਰ ਦਾ ਗਹਿਰਾ ਰਿਸ਼ਤਾ ਹੈ। ਉਨ੍ਹਾਂ ਦੇ ਵਡੇਰੇ ਸ. ਤੇਜਾ ਸਿੰਘ ਸਮੁੰਦਰੀ ਨੇ ਸ਼੍ਰੋਮਣੀ ਕਮੇਟੀ ਦੀ ਸਥਾਪਨਾ ਸਮੇਂ ਵੱਡਾ ਯੋਗਦਾਨ ਪਾਇਆ ਸੀ ਅਤੇ ਕਈ ਮੋਰਚਿਆਂ ਵਿਚ ਹਿੱਸਾ ਲਿਆ। ਉਨ੍ਹਾਂ ਕਿਹਾ ਕਿ ਸਾਡੇ ਪਰਿਵਾਰ ਲਈ ਇਹ ਮਾਣ ਵਾਲੀ ਗੱਲ ਹੈ ਕਿ ਜਥੇਦਾਰ ਤੇਜਾ ਸਿੰਘ ਸਮੁੰਦਰੀ ਸਿੱਖ ਕੌਮ ਦੇ ਉੱਚ ਦੁਮਾਲੜੇ ਆਗੂ ਸਨ। ਸ. ਤਰਨਜੀਤ ਸਿੰਘ ਸੰਧੂ ਨੇ ਹੋਰ ਗੱਲਬਾਤ ਕਰਦਿਆਂ ਕਿਹਾ ਕਿ ਮੌਜੂਦਾ ਸਮਾਂ ਤਕਨਾਲੋਜੀ ਦਾ ਯੁੱਗ ਹੈ ਅਤੇ ਸਿੱਖ ਕੌਮ ਨੂੰ ਵੀ ਆਪਣੀਆਂ ਵਿਦਿਅਕ ਸੰਸਥਾਵਾਂ ਵਿਚ ਵਿਦਿਆਰਥੀਆਂ ਨੂੰ ਤਕਨੀਕੀ ਸਿੱਖਿਆ ਵਿਚ ਮਾਹਿਰ ਬਣਾਉਣ ਲਈ ਵਧੇਰੇ ਯਤਨ ਕਰਨੇ ਚਾਹੀਦੇ ਹਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ ਨੇ ਕਿਹਾ ਕਿ ਸਿੱਖ ਕੌਮ

ਲਈ ਇਹ ਵੱਡਾ ਫ਼ਖ਼ਰ ਹੈ ਕਿ ਸਿੱਖ ਆਗੂ ਸ. ਤੇਜਾ ਸਿੰਘ ਸਮੁੰਦਰੀ ਦੇ ਪੋਤਰੇ ਸ. ਤਰਨਜੀਤ ਸਿੰਘ ਸੰਧੂ ਅਮਰੀਕਾ ਵਿਚ ਭਾਰਤ ਦੇ ਰਾਜਦੂਤ ਵਜੋਂ ਨੁਮਾਇੰਦਗੀ ਕਰ ਰਹੇ ਹਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਿਜੈ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਗੁਰਮੀਤ ਸਿੰਘ ਬੁੱਟਰ, ਸ. ਜਸਜੀਤ ਸਿੰਘ ਸਮੁੰਦਰੀ, ਸ੍ਰੀ ਗੁਰੂ ਰਾਮਦਾਸ ਮੈਡੀਕਲ ਯੂਨੀਵਰਸਿਟੀ ਦੇ ਡੀਨ ਡਾ. ਏਪੀ ਸਿੰਘ, ਡੀਸੀਪੀ ਸ. ਪਰਮਿੰਦਰ ਸਿੰਘ ਭੰਡਾਲ, ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ, ਸ. ਪਰਮਜੀਤ ਸਿੰਘ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਸਤਨਾਮ ਸਿੰਘ ਰਿਆੜ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ, ਸ. ਬਿਕਰਮਜੀਤ ਸਿੰਘ ਝੰਗੀ, ਸ. ਨਿਸ਼ਾਨ ਸਿੰਘ ਜੱਫਰਵਾਲ, ਸੂਚਨਾ ਅਧਿਕਾਰੀ ਸ. ਅੰਮ੍ਰਿਤਪਾਲ ਸਿੰਘ ਤੇ ਸ. ਰਣਧੀਰ ਸਿੰਘ ਮੌਜੂਦ ਸਨ।੨੫ ਅਗਸਤ

## ਸਿੱਖ ਵਿਦਵਾਨ ਸ. ਸਵਰਨ ਸਿੰਘ ਚੂਸਲੇਵੜ੍ਹ ਦੇ ਅਕਾਲ ਚਲਾਣੇ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸਿੱਖ ਵਿਦਵਾਨ ਤੇ ਇਤਿਹਾਸਕਾਰ ਸ. ਸਵਰਨ ਸਿੰਘ ਚੂਸਲੇਵੜ੍ਹ ਦੇ ਅਕਾਲ ਚਲਾਣਾ ਕਰ ਜਾਣ 'ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸ. ਸਵਰਨ ਸਿੰਘ ਚੂਸਲੇਵੜ੍ਹ ਨੇ ਸਿੱਖ ਇਤਿਹਾਸ ਦੇ ਪ੍ਰਚਾਰ ਪ੍ਰਸਾਰ ਲਈ ਜ਼ਿਕਰਯੋਗ ਸੇਵਾਵਾਂ ਕੀਤੀਆਂ ਹਨ। ਗੁਰਮਤਿ ਕੈਂਪਾਂ ਵਿਚ ਇਤਿਹਾਸਕ ਲੈਕਚਰਾਂ ਰਾਹੀਂ ਨੌਜੁਆਨ ਪੀੜ੍ਹੀ ਨੂੰ ਇਤਿਹਾਸ ਪੜ੍ਹਨ ਲਈ ਪ੍ਰੇਰਿਤ ਕਰਨਾ ਉਨ੍ਹਾਂ ਦੀ ਪਹਿਲ ਰਹੀ ਹੈ। ਸ. ਸਵਰਨ ਸਿੰਘ ਵੱਲੋਂ ਸਿੱਖ ਇਤਿਹਾਸ ਨਾਲ ਸਬੰਧਤ ਕਈ ਪੁਸਤਕਾਂ ਲਿਖੀਆਂ ਗਈਆਂ, ਜੋ ਅਗਲੀ ਪੀੜ੍ਹੀ ਲਈ ਪ੍ਰੇਰਣਾ ਸਰੋਤ ਹਨ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸ. ਸਵਰਨ ਸਿੰਘ ਚੂਸਲੇਵੜ੍ਹ ਦਾ ਅਕਾਲ ਚਲਾਣਾ ਸਿੱਖ ਪੰਥ ਅਤੇ ਪਰਿਵਾਰ ਲਈ ਨਾ ਪੂਰਾ ਹੋਣ ਵਾਲਾ ਘਾਟਾ ਹੈ। ਐਡਵੋਕੇਟ ਧਾਮੀ ਨੇ ਸ. ਸਵਰਨ ਸਿੰਘ ਚੂਸਲੇਵੜ੍ਹ ਦੇ ਪਰਿਵਾਰ ਨਾਲ ਸੰਵੇਦਨਾ ਪ੍ਰਗਟ ਕਰਦਿਆਂ ਵਾਹਿਗੁਰੂ ਅੱਗੇ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖ਼ਸ਼ਣ।੨੫ ਅਗਸਤ

## ਸ਼੍ਰੋਮਣੀ ਕਮੇਟੀ ਵੱਲੋਂ ਹੜ੍ਹ ਪ੍ਰਭਾਵਿਤ ਇਲਾਕਿਆਂ 'ਚ ਰਾਹਤ ਸੇਵਾਵਾਂ ਲਗਾਤਾਰ ਜਾਰੀ, ਦਰਜਨਾਂ ਪਿੰਡਾਂ ਤੱਕ ਕੀਤੀ ਪਹੁੰਚ

ਅੰਮ੍ਰਿਤਸਰ- ਪੰਜਾਬ ਅੰਦਰ ਹੜ੍ਹ ਪ੍ਰਭਾਵਿਤ ਇਲਾਕਿਆਂ 'ਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਰਾਹਤ ਸੇਵਾਵਾਂ ਨਿਰੰਤਰ ਜਾਰੀ ਹਨ। ਗੁਰਦੁਆਰਾ ਸ੍ਰੀ ਦਰਬਾਰ ਸਾਹਿਬ ਤਰਨ ਤਾਰਨ, ਗੁਰਦੁਆਰਾ ਸ੍ਰੀ ਬਾਉਲੀ ਸਾਹਿਬ ਗੋਇੰਦਵਾਲ ਸਾਹਿਬ, ਗੁਰਦੁਆਰਾ ਸ੍ਰੀ ਚਰਨਕੰਵਲ ਸਾਹਿਬ ਬੰਗਾ ਅਤੇ ਗੁਰਦੁਆਰਾ ਸਾਹਿਬ ਬਜੀਦਪੁਰ ਫਿਰੋਜ਼ਪੁਰ ਤੋਂ ਲੋੜਵੰਦਾਂ ਤੱਕ ਲੰਗਰ ਅਤੇ ਹੋਰ ਵਸਤਾਂ ਪਹੁੰਚਾਈਆਂ ਜਾ ਰਹੀਆਂ ਹਨ। ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਪੰਜਾਬ ਦੇ ਕੁਝ ਇਲਾਕਿਆਂ ਵਿਚ ਮੁੜ ਪਾਣੀ ਆਉਣ ਕਾਰਨ ਫਸੇ ਲੋਕਾਂ ਲਈ ਗੁਰਦੁਆਰਾ ਸਾਹਿਬਾਨ ਤੋਂ ਤਿਆਰ ਕੀਤਾ ਲੰਗਰ ਭੇਜਣ ਦੇ ਨਾਲ-ਨਾਲ ਪਸ਼ੂਆਂ ਲਈ ਚਾਰੇ ਦਾ ਵੀ ਵਿਸ਼ੇਸ਼ ਪ੍ਰਬੰਧ ਕੀਤਾ ਜਾ ਰਿਹਾ ਹੈ। ਉਨ੍ਹਾਂ ਦੱਸਿਆ ਕਿ

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਜਾਰੀ ਨਿਰਦੇਸ਼ਾਂ ਤਹਿਤ ਰਾਹਤ ਟੀਮਾਂ ਕਾਰਜ ਕਰ ਰਹੀਆਂ ਹਨ। ਸ. ਪ੍ਰਤਾਪ ਸਿੰਘ ਅਨੁਸਾਰ ਲੰਗਰ ਤੋਂ ਇਲਾਵਾ ਮੱਕੀ ਦੇ ਅਚਾਰ ਅਤੇ ਹਰੇ ਚਾਰੇ ਦੇ ਪ੍ਰਬੰਧ ਕੀਤੇ ਗਏ ਹਨ। ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਵੱਖ-ਵੱਖ ਇਲਾਕਿਆਂ ਦੇ ਨਗਰ ਮੰਡੀ ਹਰੀਕੇ, ਵੈਰੋਵਾਲ ਬੰਨ੍ਹ, ਰਾਜੇਵਾਲ, ਧੂੰਦਾ ਕਾਵੇ, ਹੁਸੈਨਪੁਰ, ਮਿਰਜ਼ਾਪੁਰ, ਟੇਂਡੀ ਵਾਲਾ, ਕਾਲੂ ਵਾਲਾ, ਹਜ਼ਾਰਾ ਸਿੰਘ ਵਾਲਾ, ਗੱਟੀ ਰਾਜੋਕੇ, ਗਜਨੀ ਵਾਲਾ, ਚੱਕ ਹਜ਼ਾਰੇ ਵਾਲਾ, ਹੁਸੇਨੀਵਾਲਾ, ਮੁੱਠਿਆਂ ਵਾਲਾ, ਬੰਡਾਲਾ, ਆਸ਼ੀ ਕੇ, ਰੋੜੇ ਵਾਲਾ, ਗੱਟਾ ਬਾਦਸ਼ਾਹ, ਆਲੇ ਵਾਲਾ, ਫੱਤੇਵਾਲਾ, ਮਾਸ਼ੀ ਕੇ, ਸੁਲਤਾਨ ਵਾਲਾ, ਨਿਜ਼ਾਮ ਵਾਲਾ, ਚਾਂਦੀ ਵਾਲਾ, ਭਾਨੇਕੇ, ਭੱਖੜਾ, ਝੰਡੀਆਂ ਵਾਲਾ, ਖੁੰਦਰ ਗੱਟੀ, ਜੱਲੋਕੇ, ਕਾਲੂ ਵਾਲਾ, ਕੀਲਚੇ, ਕਾਵਾਂ ਵਾਲੇ ਪੱਤਣ, ਹਸਤਾ ਕਲਾਂ, ਬੱਗੇ ਵਾਲਾ, ਭੰਗੇ ਵਾਲਾ, ਬਸਤੀ ਰਾਮ ਲਾਲ ਆਦਿ ਵਿਚ ਪਹੁੰਚ ਕੀਤੀ ਗਈ ਹੈ। ਉਨ੍ਹਾਂ ਕਿਹਾ ਕਿ ਮੁਸ਼ਕਲ ਦੇ ਸਮੇਂ ਮਾਨਵਤਾ ਨਾਲ ਖੜ੍ਹਨਾ ਸ਼੍ਰੋਮਣੀ ਕਮੇਟੀ ਆਪਣਾ ਫ਼ਰਜ਼ ਸਮਝਦੀ ਹੈ ਅਤੇ ਗੁਰੂ ਦਰਸਾਏ ਮਾਰਗ ਅਨੁਸਾਰ ਸਿੱਖ ਸੰਸਥਾ ਲੋੜਵੰਦਾਂ ਲਈ ਨਿਰੰਤਰ ਕਾਰਜਸ਼ੀਲ ਹੈ। ਉਨ੍ਹਾਂ ਸੰਗਤ ਨੂੰ ਅਪੀਲ ਕੀਤੀ ਕਿ ਲੋੜਵੰਦ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਨੇੜਲੇ ਗੁਰਦੁਆਰਾ ਸਾਹਿਬਾਨ ਵਿਖੇ ਸੰਪਰਕ ਕਰਨ, ਤਾਂ ਜੋ ਉਨ੍ਹਾਂ ਨੂੰ ਲੰਗਰ ਅਤੇ ਹੋਰ ਲੋੜੀਂਦੀਆਂ ਸੇਵਾਵਾਂ ਦਿੱਤੀਆਂ ਜਾ ਸਕਣ।੨੫ ਅਗਸਤ

# ਜੈਤੋ ਦੇ ਮੋਰਚੇ ਦੀ 100 ਸਾਲਾ ਸ਼ਤਾਬਦੀ ਨੂੰ ਸਮਰਪਿਤ ਹੋਣ ਵਾਲੇ ਸਮਾਗਮਾਂ ਸਬੰਧੀ ਸਬ ਕਮੇਟੀ ਦੀ ਹੋਈ ਇਕੱਤਰਤਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਜੈਤੋ ਦੇ ਮੋਰਚੇ ਦੀ ਪਹਿਲੀ ਸ਼ਤਾਬਦੀ ਦੇ ਸਮਾਗਮਾਂ ਸਬੰਧੀ ਸਬ-ਕਮੇਟੀ ਦੀ ਇਕੱਤਰਤਾ ਹੋਈ, ਜਿਸ ਵਿਚ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਸਾਬਕਾ ਸੀਨੀਅਰ ਮੀਤ ਪ੍ਰਧਾਨ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਮੈਂਬਰ ਸ. ਸ਼ੇਰ ਸਿੰਘ ਮੰਡਵਾਲਾ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਮੈਂਬਰ ਸ. ਕੇਵਲ ਸਿੰਘ ਬਾਦਲ, ਸ. ਹਰਵਿੰਦਰ ਸਿੰਘ ਖਾਲਸਾ, ਓਐਸਡੀ ਸ. ਸਤਬੀਰ ਸਿੰਘ ਧਾਮੀ ਤੇ ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਸ਼ਾਮਲ ਹੋਏ। ਇਕੱਤਰਤਾ 'ਚ ੨੧ ਫ਼ਰਵਰੀ ੨੦੨੪ ਨੂੰ ਜੈਤੋ ਦੇ ਮੋਰਚੇ ਦੀ ਮਨਾਈ ਜਾ ਰਹੀ ੧੦੦ ਸਾਲਾ ਸ਼ਤਾਬਦੀ ਨੂੰ ਸਮਰਪਿਤ ਕਰਵਾਏ ਜਾਣ ਵਾਲੇ ਸਮਾਗਮਾਂ ਸਬੰਧੀ ਵਿਚਾਰ ਚਰਚਾ ਕੀਤੀ ਗਈ। ਇਸ ਸਬੰਧੀ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ੨੧ ਫ਼ਰਵਰੀ ੨੦੨੪ ਨੂੰ ਜੈਤੋ ਦੇ ਮੋਰਚੇ ਦੀ ੧੦੦ ਸਾਲਾ ਸ਼ਤਾਬਦੀ ਦਾ ਮੁੱਖ ਸਮਾਗਮ ਗੁਰਦੁਆਰਾ ਸ੍ਰੀ ਗੰਗਸਰ ਸਾਹਿਬ ਜੈਤੋ ਵਿਖੇ ਹੋਵੇਗਾ। ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਸ਼ਤਾਬਦੀ ਨੂੰ ਸਮਰਪਿਤ ਸਮਾਗਮਾਂ ਦੀ ਸ਼ੁਰੂਆਤ ਗੁਰਦੁਆਰਾ ਸ੍ਰੀ ਗੰਗਸਰ ਸਾਹਿਬ ਜੈਤੋ ਵਿਖੇ ੧੨ ਸਤੰਬਰ ੨੦੨੩ ਨੂੰ ਸ੍ਰੀ ਅਖੰਡ ਪਾਠ ਸਾਹਿਬ ਦੀ ਆਰੰਭਤਾ ਨਾਲ ਹੋਵੇਗੀ। ੧੩ ਸਤੰਬਰ ਨੂੰ ਅੰਮ੍ਰਿਤ ਸੰਚਾਰ ਸਮਾਗਮ ਕਰਵਾਇਆ ਜਾਵੇਗਾ ਅਤੇ ਰਾਤ ਨੂੰ ਗੁਰਮਤਿ ਸਮਾਗਮ ਹੋਵੇਗਾ। ਇਸੇ ਤਰ੍ਹਾਂ ੧੪ ਸਤੰਬਰ ਨੂੰ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਗੁਰਮਤਿ ਸਮਾਗਮ ਕੀਤਾ ਜਾਵੇਗਾ, ਜਿਸ ਵਿਚ ਪੰਥ ਪ੍ਰਸਿੱਧ ਕਥਾਵਾਚਕ, ਰਾਗੀ, ਢਾਡੀ ਤੇ ਕਵੀਸ਼ਰ ਜਥੇ ਸੰਗਤਾਂ ਨੂੰ ਗੁਰਬਾਣੀ ਇਤਿਹਾਸ ਨਾਲ ਜੋੜਨਗੇ।

ਭਾਈ ਗਰੇਵਾਲ ਨੇ ਦੱਸਿਆ ਕਿ ਅੱਜ ਦੀ ਇਕੱਤਰਤਾ ਵਿਚ ਜੈਤੋ ਦੇ ਮੋਰਚੇ ਵਿਚ ਸ਼ਹੀਦ ਹੋਏ ਸਿੰਘਾਂ ਦੇ ਜੀਵਨ 'ਤੇ ਅਧਾਰਿਤ ਚਿੱਤਰਕਲਾ ਵਰਕਸ਼ਾਪ ਰਾਹੀਂ ਤਸਵੀਰਾਂ ਦੀ ਇਕ ਐਲਬਮ (ਜੈਤੋ ਦੇ ਮੋਰਚੇ ਦੀ ਖ਼ੂਨੀ ਗਾਥਾ) ਤਿਆਰ ਕਰਵਾਉਣ ਬਾਰੇ ਵਿਚਾਰ ਕੀਤੀ ਗਈ ਹੈ, ਜਿਸ ਦਾ ਕਾਰਜ ਸ.

ਹਰਵਿੰਦਰ ਸਿੰਘ ਖਾਲਸਾ ਨੂੰ ਸੌਂਪਿਆ ਗਿਆ ਹੈ। ਉਨ੍ਹਾਂ ਦੱਸਿਆ ਕਿ ੧੦੦ ਸਾਲਾ ਸ਼ਤਾਬਦੀ ਨੂੰ ਸਮਰਪਿਤ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਸਕੂਲਾਂ/ਕਾਲਜਾਂ ਵਿਚ ਵਿਦਿਆਰਥੀਆਂ ਦੇ ਭਾਸ਼ਣ, ਚਿਤਰਕਲਾ, ਕਵੀਸ਼ਰੀ, ਢਾਡੀ ਅਤੇ ਕਵਿਤਾ ਆਦਿ ਦੇ ਧਾਰਮਿਕ ਮੁਕਾਬਲੇ ਵੀ ਕਰਵਾਏ ਜਾਣਗੇ। ਉਨ੍ਹਾਂ ਕਿਹਾ ਕਿ ਸ਼ਤਾਬਦੀ ਸਬੰਧੀ ਸੰਗਤਾਂ ਅੰਦਰ ਜਾਗਰੂਕਤਾ ਲਈ ਵੱਖ-ਵੱਖ ਪਿੰਡਾਂ ਅੰਦਰ ਵੀ ਧਾਰਮਿਕ ਦੀਵਾਨਾਂ ਦੀ ਲੜੀ ਚਲਾਈ ਜਾਵੇਗੀ। ਇਸ ਮੌਕੇ ਇੰਚਾਰਜ ਸ. ਕਰਤਾਰ ਸਿੰਘ, ਗੁਰਦੁਆਰਾ ਸ੍ਰੀ ਗੰਗਸਰ ਸਾਹਿਬ ਜੈਤੋ ਦੇ ਮੈਨੇਜਰ ਸ. ਸੁਖਰਾਜ ਸਿੰਘ ਆਦਿ ਹਾਜ਼ਰ ਸਨ।੨੯ ਅਗਸਤ

# ਉੱਤਰਾਖੰਡ ਦੇ ਰਾਜਪਾਲ ਲੈਫਟੀਨੈਂਟ ਜਨਰਲ ਸ. ਗੁਰਮੀਤ ਸਿੰਘ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਹੋਏ ਨਤਮਸਤਕ

## ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਸ਼੍ਰੋਮਣੀ ਕਮੇਟੀ ਅਹੁਦੇਦਾਰਾਂ ਵੱਲੋਂ ਕੀਤਾ ਗਿਆ ਸਨਮਾਨਿਤ

ਅੰਮ੍ਰਿਤਸਰ- ਉੱਤਰਾਖੰਡ ਦੇ ਰਾਜਪਾਲ ਲੈਫਟੀਨੈਂਟ ਜਨਰਲ ਸ. ਗੁਰਮੀਤ ਸਿੰਘ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋ ਕੇ ਸ਼ਰਧਾ ਦਾ ਪ੍ਰਗਟਾਵਾ ਕੀਤਾ। ਸੂਚਨਾ ਕੇਂਦਰ ਵਿਖੇ ਉਨ੍ਹਾਂ ਨੂੰ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰ ਸ. ਸ਼ੇਰ ਸਿੰਘ ਮੰਡ ਵਾਲਾ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਕੇਵਲ ਸਿੰਘ ਬਾਦਲ ਤੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਵੱਲੋਂ ਸਨਮਾਨਿਤ ਕੀਤਾ ਗਿਆ। ਇਸ ਮੌਕੇ ਆਪਣੀਆਂ ਭਾਵਨਾਵਾਂ ਪ੍ਰਗਟ ਕਰਦਿਆਂ ਸ. ਗੁਰਮੀਤ ਸਿੰਘ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਦਰਸ਼ਨ ਕਰਨੇ ਉਨ੍ਹਾਂ ਲਈ ਖੁਸ਼ਹਾਲ ਅਤੇ ਮੁਬਾਰਕ ਪਲ ਹਨ। ਉਹ ਉਤਰਾਖੰਡ ਦੀ ਖੁਸ਼ਹਾਲੀ ਲਈ ਗੁਰੂ ਸਾਹਿਬ ਦੇ ਚਰਨਾਂ ਵਿਚ ਅਰਦਾਸ ਕਰਨ ਲਈ ਪੁੱਜੇ ਹਨ। ਉਨ੍ਹਾਂ ਕਿਹਾ ਕਿ ਉਨ੍ਹਾਂ ਦਾ ਪਿਛੋਕੜ ਅੰਮ੍ਰਿਤਸਰ ਜ਼ਿਲ੍ਹੇ ਨਾਲ ਹੋਣ ਕਰਕੇ ਉਨ੍ਹਾਂ ਦਾ ਬਚਪਨ ਇਥੇ ਹੀ ਬੀਤਿਆ ਅਤੇ ਵਾਹਿਗੁਰੂ ਦੇ ਆਸ਼ੀਰਵਾਦ ਸਦਕਾ ਉਹ ਫ਼ੌਜ ਵਿਚ ਉੱਚ ਅਹੁਦੇ ਤੱਕ ਪਹੁੰਚੇ ਅਤੇ ਅੱਜ ਉਤਰਾਖੰਡ ਦੇ ਗਵਰਨਰ ਦੀਆਂ ਸੇਵਾਵਾਂ ਨਿਭਾਅ ਰਹੇ ਹਨ। ਉਹ ਵਾਹਿਗੁਰੂ ਦਾ ਸ਼ੁਕਰਾਨਾ ਕਰਨ ਲਈ ਆਪਣੇ ਪਰਿਵਾਰ ਨਾਲ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪਹੁੰਚੇ ਹਨ। ਸ. ਗੁਰਮੀਤ ਸਿੰਘ ਨੇ ਕਿਹਾ ਕਿ ਉਤਰਾਖੰਡ ਵਿਚ ਕਈ ਇਿਹਤਾਸਕ ਅਸਥਾਨ ਸਥਿਤ ਹਨ ਅਤੇ ਉਨ੍ਹਾਂ ਦੇ ਮਨ ਦੀ ਇੱਛਾ ਹੈ ਕਿ ਗੁਰੂ ਨਾਨਕ ਨਾਮ ਲੇਵਾ ਸੰਗਤਾਂ ਵੱਧ ਤੋਂ ਵੱਧ ਇਨ੍ਹਾਂ ਅਸਥਾਨਾਂ ਦੇ ਦਰਸ਼ਨ ਕਰਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਕਿਹਾ ਕਿ ਸ. ਗੁਰਮੀਤ ਸਿੰਘ ਦੇਸ਼ ਦੀ ਫ਼ੌਜ ਵਿਚ ਉੱਚ ਅਹੁਦੇ 'ਤੇ ਰਹੇ ਅਤੇ ਅੱਜ ਉਤਰਾਖੰਡ ਵਿਚ ਬਤੌਰ ਗਵਰਨਰ ਸੇਵਾਵਾਂ ਨਿਭਾਅ ਰਹੇ ਹਨ। ਭਾਈ ਗਰੇਵਾਲ ਨੇ ਕਿਹਾ ਕਿ ਸਿੱਖ ਧਰਮ ਨਾਲ ਸਬੰਧਤ ਗੁਰਦੁਆਰਾ ਗਿਆਨ ਗੋਦੜੀ ਦਾ ਮਾਮਲਾ ਸਿੱਖ ਭਾਵਨਾਵਾਂ ਨਾਲ ਜੁੜਿਆ ਹੋਇਆ ਹੈ, ਜਿਸ ਸਬੰਧੀ ਪਹਿਲਾਂ ਵੀ ਰਾਜਪਾਲ ਜੀ ਨਾਲ ਸਿੱਖ ਵਫ਼ਦ ਨੇ ਮੁਲਾਕਾਤ ਕੀਤੀ ਸੀ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਇਸ ਸਬੰਧੀ ਅਦਾਲਤ ਵਿਚ ਵੀ ਕੇਸ ਲੜਿਆ ਜਾ ਰਿਹਾ ਹੈ। ਸ. ਗੁਰਮੀਤ ਸਿੰਘ ਨੇ ਜਾਤੀ ਤੌਰ 'ਤੇ ਇਸ ਮਾਮਲੇ ਦੇ ਹੱਲ ਲਈ ਵੀ ਵਿਚਾਰ ਸਾਂਝੇ ਕੀਤੇ ਹਨ, ਜਿਸ ਦਾ ਅਸੀਂ ਧੰਨਵਾਦ ਕਰਦੇ ਹਾਂ। ਇਸ ਮੌਕੇ ਗਵਰਨਰ ਸ. ਗੁਰਮੀਤ ਸਿੰਘ ਦੀ ਪਤਨੀ ਸ੍ਰੀਮਤੀ ਗੁਰਮੀਤ ਕੌਰ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸੂਚਨਾ ਅਧਿਕਾਰੀ ਸ. ਅੰਮ੍ਰਿਤਪਾਲ ਸਿੰਘ ਤੇ ਹੋਰ ਮੌਜੂਦ ਸਨ।੨੯ ਅਗਸਤ

# ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਦਾ ਅਕਾਲ ਚਲਾਣਾ ਦੁਖਦਾਈ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਸਾਬਕਾ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਦੇ ਅਕਾਲ ਚਲਾਣਾ ਕਰ ਜਾਣ 'ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਗਹਿਰਾ ਦੁੱਖ ਪ੍ਰਗਟ ਕੀਤਾ। ਉਨ੍ਹਾਂ ਕਿਹਾ ਕਿ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਜਿਥੇ ਵੱਖ ਵੱਖ ਗੁਰਦੁਆਰਾ ਸਾਹਿਬਾਨ ਵਿਚ ਕਥਾਵਾਚਕ ਦੀਆਂ ਸੇਵਾਵਾਂ ਨਿਭਾਈਆਂ ਉਥੇ ਲੰਬਾ ਸਮਾਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਮੁੱਖ ਗ੍ਰੰਥੀ ਦੀ ਸੇਵਾ ਨਿਭਾਉਂਦਿਆਂ ਸੰਗਤਾਂ ਨੂੰ ਬਾਣੀ ਬਾਣੇ ਨਾਲ ਜੋੜਿਆ ਅਤੇ ਗੁਰੂ ਦਰਸਾਏ ਮਾਰਗ 'ਤੇ ਚੱਲਣ ਦੀ ਪ੍ਰੇਰਨਾ ਕੀਤੀ। ਗਿਆਨੀ ਜਗਤਾਰ ਸਿੰਘ ਸਿਧਾਂਤਕ ਪੁਰਸ਼ ਸਨ ਜਿਨ੍ਹਾਂ ਨੇ ਸਿੱਖੀ ਦੀਆਂ ਕਦਰਾਂ ਕੀਮਤਾਂ ਨੂੰ ਦੁਨੀਆਂ ਵਿਚ ਫੈਲਾਉਣ ਲਈ ਹਮੇਸ਼ਾਂ ਸੰਜੀਦਾ ਪਹੁੰਚ ਅਪਨਾਈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਅਜਿਹੀ ਸਖ਼ਸ਼ੀਅਤ ਦਾ ਚਲਾਣਾ ਪੂਰੇ ਵਿਸ਼ਵ ਦੀਆਂ ਸੰਗਤਾਂ ਲਈ ਵੱਡਾ ਘਾਟਾ ਹੈ ਜਿਸ ਦੀ ਪੂਰਤੀ ਨਹੀਂ ਹੋ ਸਕਦੀ। ਐਡਵੋਕੇਟ ਧਾਮੀ ਨੇ ਦਰਵੇਸ਼ ਪੁਰਸ਼ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੂੰ ਸ਼ਰਧਾ ਤੇ ਸਤਿਕਾਰ ਭੇਟ ਕਰਦਿਆਂ ਪਰਿਵਾਰ ਨਾਲ ਹਮਦਰਦੀ ਪ੍ਰਗਟ ਕੀਤੀ। ਸਿੰਘ ਸਾਹਿਬ ਦੇ ਚਲਾਣੇ 'ਤੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰੀਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਸਮੇਤ ਸ਼੍ਰੋਮਣੀ ਕਮੇਟੀ ਦੇ ਵੱਖ ਵੱਖ ਮੈਂਬਰਾਂ ਅਤੇ ਅਧਿਕਾਰੀਆਂ ਨੇ ਵੀ ਗਹਿਰਾ ਅਫਸੋਸ ਪ੍ਰਗਟ ਕੀਤਾ।੨੭ ਅਗਸਤ

# ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਦੇ ਅੰਤਿਮ ਸੰਸਕਾਰ ਮੌਕੇ ਪੁੱਜੀਆਂ ਪੰਥਕ ਸ਼ਖ਼ਸੀਅਤਾਂ

## ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਜਥੇਦਾਰ ਗਿਆਨੀ ਰਘਬੀਰ ਸਿੰਘ ਸਮੇਤ ਵੱਖ-ਵੱਖ ਸੰਪ੍ਰਦਾਵਾਂ ਨੇ ਲੋਈ, ਸਿਰੋਪਾਓ ਦੇ ਕੇ ਦਿੱਤਾ ਸਨਮਾਨ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਸਾਬਕਾ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਜੋ ਬੀਤੇ ਕੱਲ੍ਹ ਅਕਾਲ ਚਲਾਣਾ ਕਰ ਗਏ ਸਨ, ਦਾ ਅੰਤਿਮ ਸੰਸਕਾਰ ਗੁਰਦੁਆਰਾ ਸੰਗਰਾਣਾ ਸਾਹਿਬ ਨਜ਼ਦੀਕ ਕੀਤਾ ਗਿਆ। ਅਰਦਾਸ ਉਪਰੰਤ ਉਨ੍ਹਾਂ ਦੀ ਚਿਖਾ ਨੂੰ ਅਗਨੀ ਉਨ੍ਹਾਂ ਦੇ ਸਪੁੱਤਰ ਸ. ਮਹਿੰਦਰ ਸਿੰਘ ਨੇ ਦਿੱਤੀ। ਗਿਆਨੀ ਜਗਤਾਰ ਸਿੰਘ ਦੀ ਅੰਤਿਮ ਵਿਦਾਇਗੀ ਮੌਕੇ ਵੱਖ-ਵੱਖ ਪੰਥਕ ਸ਼ਖ਼ਸੀਅਤਾਂ ਪੁੱਜੀਆਂ ਹੋਈਆਂ ਸਨ, ਜਿਨ੍ਹਾਂ ਨੇ ਮ੍ਰਿਤਕ ਦੇਹ 'ਤੇ ਲੋਈ ਅਤੇ ਸਿਰੋਪਾਓ ਪਾ ਕੇ ਸਨਮਾਨ ਦਿੱਤਾ।

ਅੰਤਿਮ ਸੰਸਕਾਰ ਮੌਕੇ ਪੁੱਜੀਆਂ ਸ਼ਖ਼ਸੀਅਤਾਂ ਵਿਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਵਧੀਕ ਮੁੱਖ ਗ੍ਰੰਥੀ ਗਿਆਨੀ ਅਮਰਜੀਤ ਸਿੰਘ, ਸਾਬਕਾ ਜਥੇਦਾਰ ਗਿਆਨੀ ਗੁਰਬਚਨ ਸਿੰਘ, ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ ਤੇ ਗਿਆਨੀ ਬਲਵਿੰਦਰ ਸਿੰਘ, ਗਿਆਨੀ ਮਲਕੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਬੀਬੀ ਜਗੀਰ ਕੌਰ, ਅੰਤ੍ਰਿੰਗ ਮੈਂਬਰ ਸ. ਬਾਵਾ ਸਿੰਘ ਗੁਮਾਨਪੁਰਾ, ਸ. ਗੁਰਨਾਮ

ਸਿੰਘ ਜੱਸਲ, ਮੈਂਬਰ ਭਾਈ ਅਮਰਜੀਤ ਸਿੰਘ ਚਾਵਲਾ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਰਾਮ ਸਿੰਘ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਹਰਪਾਲ ਸਿੰਘ ਜੱਲ੍ਹਾ, ਸ. ਅਮਰਜੀਤ ਸਿੰਘ ਬੰਡਾਲਾ, ਸਾਬਕਾ ਜਥੇਦਾਰ ਭਾਈ ਜਸਬੀਰ ਸਿੰਘ ਰੋਡੇ, ਦਲ ਬਾਬਾ ਬਿਧੀ ਚੰਦ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਬੁੱਢਾ ਦਲ ਵੱਲੋਂ ਬਾਬਾ ਭਗਤ ਸਿੰਘ, ਬਾਬਾ ਗੁਰਨਾਮ ਸਿੰਘ ਡਰੋਲੀ ਭਾਈ, ਬਾਬਾ ਸੁਖਵਿੰਦਰ ਸਿੰਘ ਭੂਰੀਵਾਲੇ, ਬਾਬਾ ਸੁਖਦੇਵ ਸਿੰਘ ਦਮਦਮੀ ਟਕਸਾਲ, ਬਾਬਾ ਦਰਸ਼ਨ ਸਿੰਘ ਟਾਹਲਾ ਸਾਹਿਬ, ਬਾਬਾ ਜੀਤ ਸਿੰਘ ਜੌਹਲਾਂ ਵਾਲੇ, ਬਾਬਾ ਜੋਗਾ ਸਿੰਘ ਤਰਨਾ ਦਲ ਬਾਬਾ ਬਕਾਲਾ, ਡੀਸੀਪੀ ਸ. ਪਰਮਿੰਦਰ ਸਿੰਘ ਭੰਡਾਲ, ਅਕਾਲੀ ਆਗੂ ਸ. ਤਲਬੀਰ ਸਿੰਘ ਗਿੱਲ ਸਮੇਤ ਵੱਖ-ਵੱਖ ਸੰਪ੍ਰਦਾਵਾਂ ਤੇ ਕਾਰਸੇਵਾ ਵਾਲੇ ਮਹਾਂਪੁਰਖ ਹਾਜ਼ਰ ਸਨ।

**ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸ਼ੋਕ ਸਭਾ 'ਚ ਗਿਆਨੀ ਜਗਤਾਰ ਸਿੰਘ ਨੂੰ ਸ਼ਰਧਾਂਜਲੀ**

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸਥਿਤ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੂੰ ਸ਼ਰਧਾਂਜਲੀ ਭੇਟ ਕਰਨ ਲਈ ਸ਼ੋਕ ਸਭਾ ਕੀਤੀ ਗਈ। ਇਸ ਮੌਕੇ ਮੂਲ ਮੰਤਰ ਤੇ ਗੁਰ ਮੰਤਰ ਦਾ ਜਾਪ ਕਰਕੇ ਵਿਛੜੀ ਰੂਹ ਨਮਿਤ ਅਰਦਾਸ ਹੋਈ। ਗਿਆਨੀ ਜਗਤਾਰ ਸਿੰਘ ਨੂੰ ਸ਼ਰਧਾਂਜਲੀ ਭੇਟ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਿੱਖ ਕੌਮ ਅੰਦਰ ਸਿੰਘ ਸਾਹਿਬ ਦਾ ਵੱਡਾ ਸਤਿਕਾਰ ਹੈ ਜੋ ਹਮੇਸ਼ਾਂ ਰਹੇਗਾ। ਉਨ੍ਹਾਂ ਕਿਹਾ ਕਿ ਸਿੱਖੀ ਪ੍ਰਚਾਰ ਵਿਚ ਕਾਰਜਸ਼ੀਲ ਸ਼ਖ਼ਸੀਅਤਾਂ ਲਈ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਮਾਰਗ ਦਰਸ਼ਕ ਬਣੇ ਰਹਿਣਗੇ। ਸ਼ੋਕ ਸਭਾ ਦੌਰਾਨ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਿਜੈ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਗੁਰਮੀਤ ਸਿੰਘ ਬੁੱਟਰ, ਸ. ਸਿਮਰਜੀਤ ਸਿੰਘ, ਮੀਤ ਸਕੱਤਰ ਸ. ਤੇਜਿੰਦਰ ਸਿੰਘ ਪੱਡਾ, ਸ. ਗੁਰਚਰਨ ਸਿੰਘ ਕੋਹਾਲਾ, ਸ. ਕੁਲਦੀਪ ਸਿੰਘ ਰੋਡੇ, ਪ੍ਰੋ. ਸੁਖਦੇਵ ਸਿੰਘ, ਸ. ਸ਼ਾਹਬਾਜ਼ ਸਿੰਘ, ਸ. ਪਰਮਜੀਤ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਮਨਜੀਤ ਸਿੰਘ, ਸ. ਗੁਰਨਾਮ ਸਿੰਘ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ. ਸਤਨਾਮ ਸਿੰਘ ਰਿਆੜ ਆਦਿ ਮੌਜੂਦ ਸਨ।੨੮ ਅਗਸਤ

# ਸ਼੍ਰੋਮਣੀ ਕਮੇਟੀ ਨੇ ਯਾਰੀਆਂ-2 ਫਿਲਮ 'ਚ ਸਿੱਖ ਵਿਰੋਧੀ ਦ੍ਰਿਸ਼ ਨੂੰ ਲੈ ਕੇ ਕਾਨੂੰਨੀ ਕਾਰਵਾਈ ਆਰੰਭੀ

## ਸਿੱਖ ਭਾਵਨਾਵਾਂ ਨੂੰ ਸੱਟ ਮਾਰਨ ਵਾਲੀ ਫਿਲਮ ਜਾਰੀ ਨਹੀਂ ਹੋਣ ਦਿੱਤੀ ਜਾਵੇਗੀ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸਿੱਖ ਭਾਵਨਾਵਾਂ ਵਿਰੁੱਧ ਫਿਲਮਾਂਕਣ ਨੂੰ ਲੈ ਕੇ 'ਯਾਰੀਆਂ-੨' ਫਿਲਮ ਖ਼ਿਲਾਫ਼ ਸਖ਼ਤ ਕਾਰਵਾਈ ਆਰੰਭ ਦਿੱਤੀ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਸ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਨੂੰ ਕਾਨੂੰਨੀ ਕਾਰਵਾਈ ਅਮਲ ਵਿਚ ਲਿਆਉਣ ਦੇ ਆਦੇਸ਼ ਦਿੱਤੇ ਹਨ। ਬੀਤੇ ਕੱਲ੍ਹ ਇਹ ਮਾਮਲਾ ਸਾਹਮਣੇ ਆਉਣ 'ਤੇ ਸ਼੍ਰੋਮਣੀ ਕਮੇਟੀ ਵੱਲੋਂ ਭਾਰਤ ਦੇ ਸੂਚਨਾ ਤੇ ਪ੍ਰਸਾਰਣ ਮੰਤਰਾਲੇ ਦੇ ਨਾਲ-ਨਾਲ ਆਈਟੀ ਮੰਤਰਾਲੇ ਅਤੇ ਕੇਂਦਰੀ ਫਿਲਮ ਸੈਂਸਰ ਬੋਰਡ ਪਾਸੋਂ ਇਸ ਫਿਲਮ 'ਤੇ ਤੁਰੰਤ ਰੋਕ ਲਗਾਉਣ ਦੀ ਮੰਗ ਕੀਤੀ ਗਈ ਸੀ। ਸ਼੍ਰੋਮਣੀ ਕਮੇਟੀ ਨੇ ਇਤਰਾਜ਼ ਜਿਤਾਇਆ ਹੈ ਕਿ ੨੭ ਅਗਸਤ ਨੂੰ ਟੀ-ਸੀਰੀਜ਼ ਕੰਪਨੀ ਦੇ ਯੂਟਿਊਬ ਚੈਨਲ

'ਤੇ ਰਿਲੀਜ਼ ਕੀਤੇ ਗਏ ਇਸ ਫਿਲਮ ਦੇ ਇਕ ਗੀਤ ਵਿਚ ਸਿਰੋਂ ਮੋਨੇ ਅਤੇ ਕਲੀਨਸ਼ੇਵ ਅਦਾਕਾਰ ਨੂੰ ਸਿੱਖ ਕਕਾਰ (ਗਾਤਰਾ ਕਿਰਪਾਨ) ਪਹਿਨਾ ਕੇ ਫਿਲਮਾਂਕਣ ਦਰਸਾਇਆ ਗਿਆ ਹੈ। ਇਸ ਨਾਲ ਦੇਸ਼ ਦੁਨੀਆਂ ਅੰਦਰ ਵਸਦੀ ਸਿੱਖ ਕੌਮ ਦੀਆਂ ਭਾਵਨਾਵਾਂ ਭੜਕੀਆਂ ਹਨ।

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਸ ਮਾਮਲੇ 'ਤੇ ਕਰੜਾ ਰੁਖ਼ ਅਖ਼ਤਿਆਰ ਕਰਦਿਆਂ ਕਾਨੂੰਨੀ ਕਾਰਵਾਈ ਦੇ ਨਿਰਦੇਸ਼ ਜਾਰੀ ਕੀਤੇ ਹਨ। ਇਸ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਵੱਲੋਂ ਅੰਮ੍ਰਿਤਸਰ ਦੇ ਪੁਲਿਸ ਕਮਿਸ਼ਨਰ ਨੂੰ ਧਾਰਮਿਕ ਭਾਵਨਾਵਾਂ ਨੂੰ ਸੱਟ ਮਾਰਨ ਲਈ ਸ਼ਿਕਾਇਤ ਵੀ ਭੇਜੀ ਗਈ ਹੈ।

ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਸ ਬਾਰੇ ਸਾਫ਼ ਤੌਰ 'ਤੇ ਕਿਹਾ ਹੈ ਕਿ ਕਿਸੇ ਵੀ ਫਿਲਮ ਵਿਚ ਸਿੱਖ ਕਕਾਰਾਂ ਅਤੇ ਸਿੱਖ ਸਿਧਾਂਤਾਂ ਦੀ ਤੌਹੀਨ ਬਰਦਾਸ਼ਤ ਨਹੀਂ ਹੈ। ਉਨ੍ਹਾਂ ਕਿਹਾ ਕਿ ਸਬੰਧਤ ਫਿਲਮ ਵਿਚ ਸਿੱਖ ਕਕਾਰ ਕਿਰਪਾਨ ਅਤੇ ਗਾਤਰੇ ਨੂੰ ਸਿੱਖ ਸਿਧਾਂਤਾਂ ਅਤੇ ਮਰਯਾਦਾ ਵਿਰੁੱਧ ਪੇਸ਼ ਕਰਕੇ ਫਿਲਮ ਦੇ ਨਿਰਮਾਤਾ, ਨਿਰਦੇਸ਼ਕ ਅਤੇ ਅਦਾਕਾਰ ਨੇ ਠੀਕ ਨਹੀਂ ਕੀਤਾ। ਇਸ ਦੇ ਨਾਲ ਹੀ ਟੀ-ਸੀਰੀਜ਼ ਕੰਪਨੀ ਵੱਲੋਂ ਇਹ ਸਿੱਖ ਵਿਰੋਧੀ ਦ੍ਰਿਸ਼ ਆਪਣੇ ਚੈਨਲ 'ਤੇ ਜਨਤਕ ਕਰਨ ਦੀ ਅਵੱਗਿਆ ਕੀਤੀ ਹੈ। ਸਿੱਖ ਭਾਵਨਾਵਾਂ ਦੀ ਕਦਰ ਕਰਦਿਆਂ ਸ਼੍ਰੋਮਣੀ ਕਮੇਟੀ ਇਸ ਫਿਲਮ ਨੂੰ ਕਿਸੇ ਵੀ ਕੀਮਤ 'ਤੇ ਰੀਲੀਜ਼ ਨਹੀਂ ਹੋਣ ਦੇਵੇਗੀ। ਐਡਵੋਕੇਟ ਧਾਮੀ ਨੇ ਕਿਹਾ ਕਿ ਅਜਿਹੇ ਲੋਕ ਜਾਣਬੁਝ ਕੇ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਭੜਕਾਉਂਦੇ ਹਨ। ਉਨ੍ਹਾਂ ਆਖਿਆ ਕਿ ਪੂਰੇ ਦੇਸ਼ ਅੰਦਰ ਸਿੱਖ ਮਰਯਾਦਾ ਅਤੇ ਰਹਿਣੀ ਬਾਰੇ ਸਭ ਨੂੰ ਪਤਾ ਹੋਣ ਦੇ ਬਾਵਜੂਦ ਵੀ ਅਜਿਹੀਆਂ ਹਰਕਤਾਂ ਕਰਕੇ ਸਿੱਖਾਂ ਨੂੰ ਚਿੜਾਇਆ ਜਾਂਦਾ ਹੈ। ਸ਼੍ਰੋਮਣੀ ਕਮੇਟੀ ਇਸ ਫਿਲਮ ਨੂੰ ਲੈ ਕੇ ਗੰਭੀਰ ਹੈ ਅਤੇ ਕਾਨੂੰਨੀ ਕਾਰਵਾਈ ਕਰਨ ਦੇ ਆਦੇਸ਼ ਜਾਰੀ ਕਰ ਦਿੱਤੇ ਗਏ ਹਨ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਹਰਭਜਨ ਸਿੰਘ ਵਕਤਾ ਨੇ ਦੱਸਿਆ ਕਿ ਇਸ ਮਾਮਲੇ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਵੱਲੋਂ ਟੀ-ਸੀਰੀਜ਼ ਕੰਪਨੀ ਨਾਲ ਵੀ ਸੰਪਰਕ ਕੀਤਾ ਗਿਆ ਸੀ, ਜਿਨ੍ਹਾਂ ਨੇ ਇਸ ਮਾਮਲੇ 'ਤੇ ਵਿਚਾਰ ਕੀਤੇ ਜਾਣ ਬਾਰੇ ਜਾਣਕਾਰੀ ਦਿੱਤੀ ਹੈ। ਉਨ੍ਹਾਂ ਦੱਸਿਆ ਕਿ ਟੀ-ਸੀਰੀਜ਼ ਦੇ ਅਧਿਕਾਰੀ ਸ੍ਰੀ ਰਾਹੁਲ ਦੂਬੇ ਨੇ ਸ਼੍ਰੋਮਣੀ ਕਮੇਟੀ ਨਾਲ ਗੱਲਬਾਤ ਕੀਤੀ ਹੈ, ਜਿਨ੍ਹਾਂ ਨੂੰ ਸਾਫ਼ ਤੌਰ 'ਤੇ ਕਿਹਾ ਗਿਆ ਹੈ ਕਿ ਇਹ ਵਿਵਾਦਤ ਗੀਤ ਯੂਟਿਊਬ ਚੈਨਲ ਤੋਂ ਤੁਰੰਤ ਹਟਾਇਆ ਜਾਵੇ। ਉਨ੍ਹਾਂ ਕਿਹਾ ਕਿ ਸ੍ਰੀ ਦੂਬੇ ਅਨੁਸਾਰ ਉਹ ਇਸ ਫਿਲਮ ਵਿੱਚੋਂ ਸਿੱਖ ਭਾਵਨਾਵਾਂ ਨੂੰ ਸੱਟ ਮਾਰਨ ਵਾਲੇ ਦ੍ਰਿਸ਼ ਹਟਾਉਣ ਬਾਰੇ ਵੀ ਵਿਚਾਰ ਕਰ ਰਹੇ ਹਨ।੨੯ ਅਗਸਤ

# ਫਿਲਮਾਂ 'ਚ ਸਿੱਖ ਵਿਰੋਧੀ ਕਿਰਦਾਰ ਰੋਕਣ ਲਈ ਸਰਕਾਰਾਂ ਗੰਭੀਰ ਨਹੀਂ- ਭਾਈ ਗਰੇਵਾਲ

## ਸ਼੍ਰੋਮਣੀ ਕਮੇਟੀ ਕਈ ਵਾਰ ਮਤਾ ਪਾਸ ਕਰਕੇ ਸੈਂਸਰ ਬੋਰਡ 'ਚ ਸਿੱਖ ਨੁਮਾਇੰਦੇ ਦੀ ਕਰ ਚੁੱਕੀ ਹੈ ਮੰਗ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ 'ਯਾਰੀਆਂ-੨' ਫਿਲਮ ਦੇ ਜਾਰੀ ਹੋਏ ਇਕ ਗੀਤ ਅੰਦਰ ਸਿੱਖ ਭਾਵਨਾਵਾਂ ਵਿਰੁੱਧ ਫਿਲਮਾਂਕਣ ਨੂੰ ਲੈ ਕੇ ਸਰਕਾਰਾਂ ਨੂੰ ਨਿਸ਼ਾਨੇ 'ਤੇ ਲਿਆ ਹੈ। ਭਾਈ ਗਰੇਵਾਲ ਨੇ ਆਖਿਆ ਕਿ ਅਕਸਰ ਫਿਲਮਾਂ ਅੰਦਰ ਸਿੱਖ ਮਰਯਾਦਾ, ਸਿਧਾਂਤਾਂ ਅਤੇ ਰਹਿਣੀ ਨੂੰ ਸੱਟ ਮਾਰਨ ਦੀਆਂ ਹਰਕਤਾਂ ਕੀਤੀਆਂ ਜਾਂਦੀਆਂ

ਹਨ, ਪਰੰਤੂ ਕੇਂਦਰ ਸਰਕਾਰ ਅਜਿਹੇ ਸੰਜੀਦਾ ਮਾਮਲਿਆਂ ਨੂੰ ਲੈ ਕੇ ਗੰਭੀਰ ਨਹੀਂ ਹੈ। ਉਨ੍ਹਾਂ ਆਖਿਆ ਕਿ ਫਿਲਮ ਸੈਂਸਰ ਬੋਰਡ ਵੱਲੋਂ ਧਾਰਮਿਕ ਭਾਵਨਾਵਾਂ ਨੂੰ ਖ਼ਿਆਲ ਵਿਚ ਰੱਖ ਕੇ ਕਦੇ ਵੀ ਫਿਲਮਾਂ ਦਾ ਨਰੀਖਣ ਨਹੀਂ ਕੀਤਾ ਜਾਂਦਾ। ਇਸੇ ਕਰਕੇ ਹੀ ਫਿਲਮ ਨਿਰਮਾਤਾ, ਨਿਰਦੇਸ਼ਕ ਅਤੇ ਅਦਾਕਾਰ ਅਜਿਹੀਆਂ ਆਪ ਹੁਦਰੀਆਂ ਹਰਕਤਾਂ ਕਰਦੇ ਹਨ। ਉਨ੍ਹਾਂ ਕਿਹਾ ਕਿ ਸੈਂਸਰ ਬੋਰਡ ਨੇ ਇਹ ਯਕੀਨੀ ਬਣਾਉਣਾ ਹੁੰਦਾ ਹੈ ਕਿ ਕਿਸੇ ਵੀ ਧਰਮ ਦੀਆਂ ਧਾਰਮਿਕ ਭਾਵਨਾਵਾਂ ਦੇ ਖਿਲਾਫ ਕੋਈ ਵੀ ਫਿਲਮਾਂਕਣ ਨਾ ਹੋਵੇ, ਪਰੰਤੂ ਸਭ ਜਾਣਦਿਆਂ ਵੀ ਇਹ ਚਲਣ ਜਾਰੀ ਹੈ। ਉਨ੍ਹਾਂ ਕਿਹਾ ਕਿ ਯਾਰੀਆਂ-੨ ਫਿਲਮ ਦੇ ਗੀਤ ਵਿਚ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਜਾਣਬੁਝ ਕੇ ਤਾਰ-ਤਾਰ ਕੀਤਾ ਗਿਆ ਅਤੇ ਸਰਕਾਰਾਂ ਫਿਰ ਵੀ ਚੁੱਪ ਹਨ।

ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਨੇ ਕਿਹਾ ਕਿ ਫਿਲਮ ਦੇ ਗੀਤ 'ਚ ਸਿੱਖ ਵਿਰੋਧੀ ਹਰਕਤ ਖ਼ਿਲਾਫ਼ ਭਾਵੇਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਿਰਦੇਸ਼ਾਂ 'ਤੇ ਕਾਨੂੰਨੀ ਕਾਰਵਾਈ ਆਰੰਭ ਦਿੱਤੀ ਗਈ ਹੈ, ਪਰੰਤੂ ਇਸ ਦੇ ਨਾਲ ਹੀ ਭਾਰਤ ਸਰਕਾਰ ਦੇ ਸੂਚਨਾ ਅਤੇ ਪ੍ਰਸਾਰਣ ਮੰਤਰਾਲੇ ਨੂੰ ਦੋਸ਼ੀਆਂ ਵਿਰੁੱਧ ਸਖ਼ਤ ਕਾਰਵਾਈ ਲਈ ਹਰਕਤ 'ਚ ਆਉਣਾ ਚਾਹੀਦਾ ਹੈ। ਉਨ੍ਹਾਂ ਕਿਹਾ ਕਿ ਸਰਕਾਰਾਂ ਦੀ ਇਹ ਜ਼ੁੰਮੇਵਾਰੀ ਬਣਦੀ ਹੈ ਕਿ ਉਹ ਅਜਿਹੇ ਮਾਮਲਿਆਂ 'ਤੇ ਸਖ਼ਤੀ ਨਾਲ ਪੇਸ਼ ਆਉਣ। ਭਾਈ ਗਰੇਵਾਲ ਨੇ ਇਹ ਵੀ ਕਿਹਾ ਕਿ ਫਿਲਮ ਸੈਂਸਰ ਬੋਰਡ ਵਿਚ ਹਰ ਧਰਮ ਦਾ ਨੁਮਾਇੰਦਾ ਸ਼ਾਮਲ ਕੀਤਾ ਜਾਣਾ ਚਾਹੀਦਾ ਹੈ, ਤਾਂ ਜੋ ਕਿਸੇ ਵੀ ਧਰਮ ਦੀਆਂ ਭਾਵਨਾਵਾਂ ਦੇ ਵਿਰੁੱਧ ਕੋਈ ਦ੍ਰਿਸ਼ ਜਨਤਕ ਨਾ ਹੋਵੇ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਇਸ ਮਾਮਲੇ 'ਤੇ ਕਈ ਵਾਰ ਜਨਰਲ ਇਜਲਾਸਾਂ ਦੌਰਾਨ ਮਤੇ ਪਾਸ ਕਰਕੇ ਵੀ ਸਰਕਾਰਾਂ ਨੂੰ ਭੇਜ ਚੁੱਕੀ ਹੈ। ਇਸ ਦੇ ਬਾਵਜੂਦ ਵੀ ਸਰਕਾਰਾਂ ਨੇ ਕੋਈ ਹਾਂ-ਪੱਖੀ ਹੁੰਗਾਰਾ ਨਹੀਂ ਭਰਿਆ।

ਉਨ੍ਹਾਂ ਕਿਹਾ ਕਿ ਭਾਵੇਂ 'ਯਾਰੀਆਂ-੨' ਫਿਲਮ 'ਚ ਸਿੱਖ ਵਿਰੋਧੀ ਹਰਕਤ ਨੂੰ ਲੈ ਕੇ ਭਾਜਪਾ ਦੇ ਨੁਮਾਇੰਦੇ ਵੀ ਫਿਲਮ ਦਾ ਵਿਰੋਧ ਕਰ ਰਹੇ ਹਨ, ਪਰ ਦੁੱਖ ਦੀ ਗੱਲ ਹੈ ਕਿ ਉਹ ਆਪਣੀ ਸਰਕਾਰ 'ਤੇ ਕਾਰਵਾਈ ਲਈ ਦਬਾਅ ਨਹੀਂ ਬਣਾ ਰਹੇ। ਉਨ੍ਹਾਂ ਕਿਹਾ ਕਿ ਭਾਜਪਾ ਦੇ ਕੌਮੀ ਬੁਲਾਰੇ ਸ. ਆਰਪੀ ਸਿੰਘ ਨੇ 'ਯਾਰੀਆਂ-੨' ਫਿਲਮ ਦੇ ਸਿੱਖ ਵਿਰੋਧੀ ਹਿੱਸੇ 'ਤੇ ਸਖ਼ਤ ਇਤਰਾਜ਼ ਪ੍ਰਗਟ ਕੀਤਾ ਹੈ, ਲੇਕਿਨ ਉਨ੍ਹਾਂ ਨੂੰ ਚਾਹੀਦਾ ਹੈ ਕਿ ਉਹ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ, ਗ੍ਰਹਿ ਮੰਤਰੀ ਸ੍ਰੀ ਅਮਿਤ ਸ਼ਾਹ ਅਤੇ ਸਬੰਧਤ ਵਿਭਾਗਾਂ ਦੇ ਮੰਤਰੀਆਂ ਨਾਲ ਦੋਸ਼ੀਆਂ ਖਿਲਾਫ ਕਾਰਵਾਈ ਸਬੰਧੀ ਵੀ ਗੱਲ ਕਰਨ। ਉਨ੍ਹਾਂ ਕਿਹਾ ਕਿ ਕੇਵਲ ਲੋਕਾਂ ਨੂੰ ਦਿਖਾਉਣ ਲਈ ਰਾਜਸੀ ਬਿਆਨ ਭਾਜਪਾ ਦੇ ਆਗੂਆਂ ਦੀ ਸੰਜੀਦਗੀ ਨਹੀਂ ਦਰਸਾ ਸਕਦੇ, ਜਦ ਤੱਕ ਉਹ ਕਾਰਵਾਈ ਕਰਾਉਣ ਲਈ ਯਤਨ ਨਾ ਕਰਨ। ਭਾਈ ਗਰੇਵਾਲ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਇਸ ਮਾਮਲੇ 'ਤੇ ਬੇਹੱਦ ਸੰਜੀਦਾ ਢੰਗ ਨਾਲ ਕਾਰਵਾਈ ਕਰ ਰਹੀ ਹੈ ਅਤੇ ਪੁਲਿਸ ਪਾਸ ਸ਼ਿਕਾਇਤ ਦੇਣ ਦੇ ਨਾਲ-ਨਾਲ ਕਾਨੂੰਨੀ ਵਿਭਾਗ ਰਾਹੀਂ ਵੀ ਮਾਮਲਾ ਅੱਗੇ ਵਧਾ ਰਹੀ ਹੈ। ਉਨ੍ਹਾਂ ਕਿਹਾ ਕਿ ਭਵਿੱਖ ਅੰਦਰ ਅਜਿਹੀਆਂ ਹਰਕਤਾਂ ਰੋਕਣ ਲਈ ਭਾਰਤ ਸਰਕਾਰ ਦੇ ਸਬੰਧਤ ਮੰਤਰਾਲਿਆਂ ਤੱਕ ਵੀ ਪਹੁੰਚ ਕੀਤੀ ਜਾਵੇਗੀ।੩੦ ਅਗਸਤ

# ਸ਼੍ਰੋਮਣੀ ਕਮੇਟੀ ਦੀ ਸ਼ਿਕਾਇਤ 'ਤੇ ਯਾਰੀਆਂ-2 ਫਿਲਮ ਵਿਰੁੱਧ ਧਾਰਾ 295-ਏ ਤਹਿਤ ਐਫਆਈਆਰ ਦਰਜ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਸ਼ਿਕਾਇਤ 'ਤੇ ਅੰਮ੍ਰਿਤਸਰ ਪੁਲਿਸ ਨੇ 'ਯਾਰੀਆਂ ੨' ਫਿਲਮ ਦੇ ਅਦਾਕਾਰ ਡਾਇਰੈਕਟਰ ਅਤੇ ਪ੍ਰੋਡਿਊਸਰ ਖਿਲਾਫ਼ ਐਫਆਈਆਰ ਦਰਜ ਕਰ ਲਈ ਹੈ। ਇਥੇ ਪੁਲਿਸ ਥਾਣਾ ਈ-ਡਵੀਜ਼ਨ ਵਿਚ ਆਈਪੀਸੀ ਦੀ ਧਾਰਾ ੨੯੫-ਏ ਤਹਿਤ ਦਰਜ ਕੀਤੀ

ਗਈ ਇਸ ਐਫਆਈਆਰ ਵਿਚ ਫਿਲਮ ਅਦਾਕਾਰ ਨਿਜ਼ਾਨ ਜ਼ਾਫ਼ਰੀ, ਡਾਇਰੈਕਟਰ ਵਿਨੈ ਸਪਰੂ, ਰਾਧਿਕਾ ਰਾਓ ਅਤੇ ਪ੍ਰੋਡਿਊਸਰ ਭੂਸ਼ਨ ਕੁਮਾਰ ਦੇ ਨਾਮ ਸ਼ਾਮਲ ਹਨ। ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ 'ਯਾਰੀਆਂ ੨' ਫਿਲਮ ਵਿਚ ਗੈਰ ਸਿੱਖ ਅਦਾਕਾਰ ਨੂੰ ਗਾਤਰਾ ਕਿਰਪਾਨ ਪਹਿਨਾ ਕੇ ਸਿੱਖ ਸਿਧਾਂਤ, ਮਰਯਾਦਾ ਅਤੇ ਰਹਿਣੀ ਦੇ ਕੀਤੇ ਨਿਰਾਦਰ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਨੇ ਅੰਮ੍ਰਿਤਸਰ ਦੇ ਪੁਲਿਸ ਕਮਿਸ਼ਨਰ ਨੂੰ ਲਿਖਤੀ ਸ਼ਿਕਾਇਤ ਭੇਜ ਕੇ ਕਾਰਵਾਈ ਮੰਗੀ ਸੀ। ਇਸ 'ਤੇ ਪੁਲਿਸ ਵੱਲੋਂ ਥਾਣਾ ਈ ਡਵੀਜ਼ਨ ਵਿਖੇ ਧਾਰਾ ੨੯੫ ਏ ਤਹਿਤ ਪਰਚਾ ਦਰਜ ਕੀਤਾ ਗਿਆ ਹੈ। ਉਨ੍ਹਾਂ ਆਖਿਆ ਕਿ ਫਿਲਮਾਂ ਅੰਦਰ ਸਿੱਖ ਮਰਯਾਦਾ, ਪਰੰਪਰਾ ਅਤੇ ਜੀਵਨਸ਼ੈਲੀ ਦੀ ਤੌਹੀਨ ਕਰਨ ਵਾਲੀ ਕਿਸੇ ਵੀ ਹਰਕਤ ਨੂੰ ਬਰਦਾਸ਼ਤ ਨਹੀਂ ਕੀਤਾ ਜਾ ਸਕਦਾ। ਸ਼੍ਰੋਮਣੀ ਕਮੇਟੀ ਦੇ ਸਕੱਤਰ ਨੇ ਕਿਹਾ ਕਿ ਭਾਵੇਂ ਫਿਲਮ ਨਿਰਮਾਤਾਵਾਂ ਨੇ ਆਪਣੇ ਸੋਸ਼ਲ ਮੀਡੀਆ ਪਲੇਟਫਾਰਮ 'ਤੇ ਇਸ ਹਰਕਤ ਲਈ ਮੁਆਫੀ ਮੰਗੀ ਹੈ ਪਰੰਤੂ ਗੀਤ ਵਿਚੋਂ ਸਿੱਖ ਭਾਵਨਾਵਾਂ ਨੂੰ ਸੱਟ ਮਾਰਨ ਵਾਲੇ ਸੀਨ ਨੂੰ ਸਹੀ ਤਰੀਕੇ ਨਾਲ ਹਟਾਇਆ ਨਹੀਂ ਗਿਆ। ਗੀਤ ਯੂਟਿਊਬ 'ਤੇ ਅਜੇ ਵੀ ਮੌਜੂਦ ਹੈ, ਜਿਸ ਵਿਚੋਂ ਕੇਵਲ ਕਿਰਪਾਨ ਨੂੰ ਧੁੰਦਲਾ ਕੀਤਾ ਗਿਆ ਹੈ ਪਰੰਤੂ ਗਾਤਰਾ ਉਸੇ ਤਰ੍ਹਾਂ ਹੀ ਮੌਜੂਦ ਹੈ। ਉਨ੍ਹਾਂ ਕਿਹਾ ਕਿ ਇਸ ਸ਼ੈਤਾਨੀ ਨੂੰ ਮਾਫ਼ ਨਹੀਂ ਕੀਤਾ ਜਾਵੇਗਾ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਹਰ ਤਰ੍ਹਾਂ ਨਾਲ ਯਤਨ ਕਰੇਗੀ ਕਿ ਦੋਸ਼ੀਆਂ ਖਿਲਾਫ ਸਖ਼ਤ ਤੋਂ ਸਖ਼ਤ ਕਾਰਵਾਈ ਹੋਵੇ।੧ ਸਤੰਬਰ

# ਸਿੱਖ ਇਕ ਵੱਖਰੀ ਤੇ ਨਿਰਾਲੀ ਕੌਮ, ਇਸ ਦੀ ਪਛਾਣ ਤੇ ਸੱਭਿਆਚਾਰ ਬਿਲਕੁਲ ਮੌਲਕ- ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਰਐਸਐਸ ਮੁਖੀ ਦੇ 'ਸਾਰੇ ਭਾਰਤੀ ਹਿੰਦੂ' ਵਾਲੇ ਬਿਆਨ ਦਾ ਦਿੱਤਾ ਮੋੜਵਾਂ ਜਵਾਬ

## ਗੁਰਦੁਆਰਾ ਗੁਰੂਸਰ ਸਾਹਿਬ ਕਾਉਂਕੇ ਵਿਖੇ ਨਵੇਂ ਦਰਬਾਰ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਦਾ ਕੀਤਾ ਪ੍ਰਕਾਸ਼

ਅੰਮ੍ਰਿਤਸਰ- ਸਿੱਖ ਇੱਕ ਵੱਖਰੀ ਕੌਮ ਹੈ, ਇਸ ਦੀ ਪਛਾਣ ਨਿਰਾਲੀ ਹੈ ਜੋ ਇਸ ਦੀ ਮੌਲਿਕਤਾ ਅਤੇ ਵਿਲੱਖਣਤਾ ਨੂੰ ਦਰਸਾਉਂਦੀ ਹੈ। ਇਨ੍ਹਾਂ ਸ਼ਬਦਾਂ ਦਾ ਪ੍ਰਗਟਾਵਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਆਰਐਸਐਸ ਮੁਖੀ ਸ੍ਰੀ ਮੋਹਨ ਭਾਗਵਤ ਦੇ ਬਿਆਨ ਦਾ ਜਵਾਬ ਦਿੰਦਿਆਂ ਕੀਤਾ। ਸ਼੍ਰੋਮਣੀ ਕਮੇਟੀ ਪ੍ਰਧਾਨ ਗੁਰਦੁਆਰਾ ਗੁਰੂਸਰ ਸਾਹਿਬ ਕਾਉਂਕੇ, ਜਗਰਾਓਂ ਵਿਖੇ ਨਵੇਂ ਦਰਬਾਰ ਹਾਲ ਦੇ ਉਦਘਾਟਨ ਸਮਾਗਮ ਵਿਚ ਸ਼ਾਮਿਲ ਹੋਣ ਲਈ ਪੁੱਜੇ ਹੋਏ ਸਨ।

ਇਸ ਮੌਕੇ ਐਡਵੋਕੇਟ ਧਾਮੀ ਨੇ ਕਿਹਾ ਕਿ ਆਏ ਦਿਨ ਆਰਐਸਐਸ ਆਗੂ ਸ੍ਰੀ ਮੋਹਨ ਭਾਗਵਤ ਆਪਣੇ ਮਨ ਨੂੰ ਧਰਵਾਸ ਦੇਣ ਲਈ ਭਾਰਤ 'ਚ ਰਹਿਣ ਵਾਲੇ ਹਰ ਵਿਅਕਤੀ ਨੂੰ ਹਿੰਦੂ ਹੋਣ ਦਾ ਫਤਵਾ ਦੇ ਦਿੰਦੇ ਹਨ। ਉਨ੍ਹਾਂ ਕਿਹਾ ਕਿ ਭਾਰਤ ਨੂੰ ਹਿੰਦੂ ਰਾਸ਼ਟਰ ਕਹਿਣ ਵਾਲੇ ਇਹਨਾਂ ਲੋਕਾਂ ਨੂੰ ਇੱਕ ਵਾਰ ਭਾਰਤ ਅਤੇ ਖਾਸਕਰ ਸਿੱਖਾਂ ਦਾ ਇਤਿਹਾਸ ਜਰੂਰ ਪੜ੍ਹ ਲੈਣਾ ਚਾਹੀਦਾ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਖਿਆ ਕਿ ਭਾਰਤ ਵਿਚ ਰਹਿਣ ਵਾਲੇ ਸਾਰੇ ਲੋਕ ਹਿੰਦੂ ਨਹੀਂ ਹਨ। ਸਿੱਖਾਂ ਦਾ ਆਪਣਾ ਵਿਲੱਖਣ ਖਾਸਾ ਹੈ, ਜਿਸ ਨੂੰ ਕੋਈ ਵੀ ਰਲਗੱਡ ਨਹੀਂ ਕਰ ਸਕਦਾ। ਉਨ੍ਹਾਂ ਕਿਹਾ ਕਿ ਭਾਰਤ ਕਿਸੇ ਇੱਕ ਧਰਮ ਦਾ ਨਹੀਂ ਹੈ। ਉਨ੍ਹਾਂ ਕਿਹਾ ਕਿ ਸਿੱਖ ਹਮੇਸ਼ਾ ਆਪਣੇ ਧਰਮ ਦੀਆਂ ਰਵਾਇਤਾਂ ਅਨੁਸਾਰ ਦੇਸ਼ ਲਈ ਖੜਦੇ ਹਨ। ਹਰ ਸੰਕਟ ਸਮੇਂ ਸਿੱਖਾਂ ਦੇ ਯੋਗਦਾਨ ਨੂੰ ਘੱਟ ਕਰਕੇ

ਨਹੀਂ ਦੇਖਿਆ ਜਾ ਸਕਦਾ। ਉਨ੍ਹਾਂ ਆਰਐਸਐਸ ਮੁਖੀ ਨੂੰ ਵਿਵਾਦਤ ਬਿਆਨ ਦੇਣ ਤੋਂ ਸੰਕੋਚ ਕਰਨ ਦੀ ਸਲਾਹ ਦਿੱਤੀ।

ਇਸੇ ਦੌਰਾਨ ਗੁਰਦੁਆਰਾ ਗੁਰੂਸਰ ਸਾਹਿਬ ਕਾਉਂਕੇ ਵਿਖੇ ਨਵੇਂ ਬਣੇ ਦਰਬਾਰ ਹਾਲ ਦੀ ਐਡਵੋਕੇਟ ਧਾਮੀ ਨੇ ਸੰਗਤ ਨੂੰ ਵਧਾਈ ਦਿੱਤੀ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਗੁਰਦੁਆਰਾ ਸਾਹਿਬਾਨ ਅੰਦਰ ਸੰਗਤ ਦੀਆਂ ਭਾਵਨਾਵਾਂ ਅਨੁਸਾਰ ਕਾਰਜ ਕਰਵਾਉਦੀਂ ਰਹਿੰਦੀ ਹੈ। ਇਸੇ ਤਹਿਤ ਹੀ ਗੁਰਦੁਆਰਾ ਗੁਰੂਸਰ ਸਾਹਿਬ ਕਾਉਂਕੇ ਦਾ ਨਵਾਂ ਦਰਬਾਰ ਤਿਆਰ ਕਰਵਾਇਆ ਗਿਆ ਹੈ। ਉਨ੍ਹਾਂ ਦਰਬਾਰ ਤਿਆਰ ਕਰਨ ਦੀਆਂ ਸੇਵਾਵਾਂ ਨਿਭਾਉਣ ਲਈ ਬਾਬਾ ਨਰਿੰਦਰ ਸਿੰਘ ਤੇ ਬਾਬਾ ਬਲਵਿੰਦਰ ਸਿੰਘ ਸ੍ਰੀ ਹਜ਼ੂਰ ਸਾਹਿਬ ਵਾਲਿਆਂ ਦਾ ਧੰਨਵਾਦ ਕੀਤਾ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਕਿਹਾ ਕਿ ਅੱਜ ਖੁਸ਼ੀ ਦਾ ਦਿਨ ਹੈ ਜਦੋਂ ਕਾਰ ਸੇਵਾ ਉਪਰੰਤ ਗੁਰਦੁਆਰਾ ਸਾਹਿਬ ਦੇ ਤਿਆਰ ਹੋਏ ਦਰਬਾਰ ਸਾਹਿਬ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪ੍ਰਕਾਸ਼ ਕੀਤਾ ਗਿਆ ਹੈ। ਉਨ੍ਹਾ ਕਿਹਾ ਕਿ ਸੰਗਤ ਨੇ ਇਸ ਸੇਵਾ ਵਿਚ ਵਧ ਚੜ੍ਹ ਕੇ ਹਿੱਸਾ ਪਾਇਆ ਹੈ ਅਤੇ ਭਵਿੱਖ ਵਿਚ ਵੀ ਸੰਗਤ ਦੀ ਭਾਵਨਾ ਅਨੁਸਾਰ ਲੋੜੀਂਦੀਆਂ ਸੇਵਾਵਾਂ ਜਾਰੀ ਰਹਿਣਗੀਆਂ। ਭਾਈ ਗਰੇਵਾਲ ਨੇ ਸਮਾਗਮ ਵਿਚ ਪਹੁੰਚੀਆਂ ਸਮੂਹ ਜਥੇਬੰਦੀਆਂ ਅਤੇ ਸੰਗਤਾਂ ਦਾ ਧੰਨਵਾਦ ਵੀ ਕੀਤਾ।

ਇਸੇ ਦੌਰਾਨ ਨਵੇਂ ਬਣੇ ਦਰਬਾਰ ਸਾਹਿਬ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਸ਼ਸੋਭਿਤ ਕਰਨ ਦੀ ਸੇਵਾ ਪੰਜ ਪਿਆਰਿਆਂ ਦੀ ਅਗਵਾਈ ਵਿਚ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਬਾਬਾ ਨਰਿੰਦਰ ਸਿੰਘ ਹਜੂਰ ਸਾਹਿਬ ਵਾਲਿਆਂ ਨੇ ਕੀਤੀ। ਪਾਵਨ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ ਨੇ ਸਰਵਣ ਕਰਵਾਇਆ।

ਸਮਾਗਮ ਸਮੇਂ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਬਾਬਾ ਨਰਿੰਦਰ ਸਿੰਘ ਹਜੂਰ ਸਾਹਿਬ ਵਾਲੇ, ਬਾਬਾ ਅਵਤਾਰ ਸਿੰਘ ਸੁਰਸਿੰਘ, ਬੁੱਢਾ ਦਲ ਦੇ ਮੁੱਖੀ ਬਾਬਾ ਬਲਬੀਰ ਸਿੰਘ ੯੬ਵੇਂ ਕਰੋੜੀ ਵਲੋਂ ਮਹਾਂਕਾਲ ਪਰਮਜੀਤ ਸਿੰਘ ਲੁਧਿਆਣਾ, ਬਾਬਾ ਜਗਤਾਰ ਸਿੰਘ ਤਰਨ ਤਾਰਨ ਵਾਲੇ, ਬਾਬਾ ਸੁਖਵਿੰਦਰ ਸਿੰਘ ਭੂਰੀ ਵਾਲੇ, ਕਾਰ ਸੇਵਾ ਖਡੂਰ ਸਾਹਿਬ ਵਲੋਂ ਬਾਬਾ ਗੁਰਪ੍ਰੀਤ ਸਿੰਘ, ਬਾਬਾ ਅਮੀਰ ਸਿੰਘ ਜਵੱਦੀ ਟਕਸਾਲ, ਸ਼੍ਰੋਮਣੀ ਕਮੇਟੀ ਮੈਂਬਰ ਸ. ਕੇਵਲ ਸਿੰਘ ਬਾਦਲ, ਸ. ਜਗਜੀਤ ਸਿੰਘ ਤਲਵੰਡੀ, ਸ. ਹਰਪਾਲ ਸਿੰਘ ਜੱਲ੍ਹਾ, ਹਲਕਾ ਇੰਚਾਰਜ ਸ੍ਰੀ ਐਸ ਆਰ ਕਲੇਰ, ਸੀਨੀਅਰ ਅਕਾਲੀ ਆਗੂ ਸ. ਬਰਜਿੰਦਰ ਸਿੰਘ ਬਰਾੜ, ਸ. ਹਰੀ ਸਿੰਘ ਕਾਉਂਕੇ, ਸ. ਸਰਪ੍ਰੀਤ ਸਿੰਘ ਕਾਉਂਕੇ, ਬਾਬਾ ਘਾਲਾ ਸਿੰਘ ਵੱਲੋਂ ਜਥਾ, ਬਾਬਾ ਗੁਰਦੇਵ ਸਿੰਘ ਸ਼ਹੀਦੀ ਬਾਗ, ਬਾਬਾ ਗੁਰਜੀਤ ਸਿੰਘ, ਬਾਬਾ ਭਾਗ ਸਿੰਘ ਨਾਨਕਸਰ, ਬਾਬਾ ਖੜਕ ਸਿੰਘ, ਬਾਬਾ ਹਰੀ ਸਿੰਘ, ਬਾਬਾ ਕਰਨੈਲ ਸਿੰਘ, ਬਾਬਾ ਹਰਭਜਨ ਸਿੰਘ ਢੁੱਡੀਕੇ, ਬਾਬਾ ਸੁਖਦੇਵ ਸਿੰਘ, ਸ. ਰਵਿੰਦਰ ਸਿੰਘ ਡੱਲਾ, ਬਾਬਾ ਗੁਰਦੇਵ ਸਿੰਘ, ਬਾਬਾ ਮੇਜਰ ਸਿੰਘ, ਬਾਬਾ ਅਨੰਤਕਾਲ ਸਿੰਘ, ਬਾਬਾ ਕਰਨੈਲ ਸਿੰਘ ਮੋਗਾ, ਮੈਨੇਜਰ ਸ. ਸੁਖਦੇਵ ਸਿੰਘ, ਸ. ਨੱਥਾ ਸਿੰਘ, ਸ. ਕਰਨੈਲ ਸਿੰਘ ਨਾਭਾ, ਸ. ਪਰਮਜੀਤ ਸਿੰਘ, ਸ. ਨਿਰਭੈ ਸਿੰਘ, ਸ. ਗੁਰਦੇਵ ਸਿੰਘ, ਸ. ਜਗਜੀਤ ਸਿੰਘ ਆਦਿ ਹਾਜ਼ਰ ਸਨ।੩ ਸਤੰਬਰ

# ਸ੍ਰੀ ਦਰਬਾਰ ਸਾਹਿਬ ਦੇ ਹਜ਼ੂਰੀ ਰਾਗੀ ਜਥਿਆਂ ਵੱਲੋਂ ਹੜ੍ਹ ਪੀੜਤਾਂ ਲਈ ਸ਼੍ਰੋਮਣੀ ਕਮੇਟੀ ਨੂੰ 2 ਲੱਖ ਰੁਪਏ ਭੇਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਹੜ੍ਹ ਪ੍ਰਭਾਵਿਤ ਖੇਤਰਾਂ ਵਿਚ ਕੀਤੀਆਂ ਜਾ ਰਹੀਆਂ ਸੇਵਾਵਾਂ ਵਿਚ ਸਹਿਯੋਗ ਪਾਉਂਦਿਆਂ ਰਾਗੀ ਸਭਾ ਵੱਲੋਂ ਅੱਜ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ

ਹਰਜਿੰਦਰ ਸਿੰਘ ਧਾਮੀ ਨੂੰ ੨ ਲੱਖ ਰੁਪਏ ਭੇਟ ਕੀਤੇ ਗਏ। ਇਹ ਰਾਸ਼ੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥਿਆਂ ਵੱਲੋਂ ਇਕੱਤਰ ਕੀਤੀ ਗਈ ਹੈ। ਇਸ ਮੌਕੇ ਗੱਲ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਪੰਜਾਬ ਦਾ ਬਹੁਤ ਸਾਰਾ ਹਿੱਸਾ ਹੜ੍ਹਾਂ ਦੀ ਮਾਰ ਹੇਠ ਆਉਣ ਕਰਕੇ ਲੋਕਾਂ ਦਾ ਭਾਰੀ ਨੁਕਸਾਨ ਹੋਇਆ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਨੇ ਗੁਰੂ ਸਾਹਿਬ ਵੱਲੋਂ ਬਖਸ਼ੇ ਸਰਬੱਤ ਦੇ ਭਲੇ ਦੇ ਸਿਧਾਂਤ ਅਨੁਸਾਰ ਹਮੇਸ਼ਾਂ ਹੀ ਲੋੜਵੰਦਾਂ ਦੀ ਮਦਦ ਕੀਤੀ ਹੈ। ਸ਼੍ਰੋਮਣੀ ਕਮੇਟੀ ਵੱਲੋਂ ਲੋਕ ਭਲਾਈ ਦੇ ਕਾਰਜ ਸੰਗਤਾਂ ਦੇ ਦਸਵੰਦ ਨਾਲ ਕੀਤੇ ਜਾਂਦੇ ਹਨ। ਉਨ੍ਹਾਂ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਰਾਗੀ ਸਿੰਘਾਂ ਨੇ ਸ਼੍ਰੋਮਣੀ ਕਮੇਟੀ ਵੱਲੋਂ ਹੜ੍ਹ ਪ੍ਰਭਾਵਿਤ ਖੇਤਰਾਂ ਵਿਚ ਕੀਤੇ ਜਾਂਦੇ ਰਾਹਤ ਕਾਰਜਾਂ ਲਈ ੨ ਲੱਖ ਰੁਪਏ ਦਾ ਸਹਿਯੋਗ ਕਰਕੇ ਸ਼ਲਾਘਾਯੋਗ ਕਾਰਜ ਕੀਤਾ ਹੈ। ਇਸ ਮੌਕੇ ਗੱਲ ਕਰਦਿਆਂ ਸ਼੍ਰੋਮਣੀ ਰਾਗੀ ਸਭਾ ਦੇ ਪ੍ਰਧਾਨ ਭਾਈ ਸ਼ੌਕੀਨ ਸਿੰਘ ਨੇ ਕਿਹਾ ਕਿ ਸਿੱਖ ਪੰਥ ਦੀ ਸਿਰਮੌਰ ਸੰਸਥਾ ਸ਼੍ਰੋਮਣੀ ਕਮੇਟੀ ਆਪਣਾ ਫਰਜ਼ ਸਮਝਦਿਆਂ ਹਮੇਸ਼ਾਂ ਹੀ ਮਨੁੱਖਤਾ ਦੇ ਨਾਲ ਖੜੀ ਹੈ। ਕੁਦਰਤੀ ਆਫ਼ਤਾਂ ਸਮੇਂ ਸ਼੍ਰੋਮਣੀ ਕਮੇਟੀ ਵੱਲੋਂ ਕੀਤੇ ਕਾਰਜਾਂ ਨੂੰ ਪੂਰੀ ਦੁਨੀਆਂ ਨੇ ਸਲਾਹਿਆ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਰਾਗੀ ਸਭਾ ਵੱਲੋਂ ਸੰਗਤਾਂ ਦੇ ਸਹਿਯੋਗ ਨਾਲ ਜਿਥੇ ਹੜ੍ਹ ਪ੍ਰਭਾਵਿਤ ਇਲਾਕਿਆਂ ਵਿਚ ਜਾ ਕੇ ਖੁਦ ਸੇਵਾ ਕੀਤੀ ਗਈ ਹੈ, ਉਥੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਰਾਗੀ ਸਿੰਘਾਂ ਵੱਲੋਂ ਇਕੱਤਰ ਕੀਤੀ ੨ ਲੱਖ ਰੁਪਏ ਦੀ ਰਾਸ਼ੀ ਸ਼੍ਰੋਮਣੀ ਕਮੇਟੀ ਵੱਲੋਂ ਚਲਾਏ ਜਾ ਰਹੇ ਰਾਹਤ ਕਾਰਜਾਂ ਲਈ ਦਿੱਤੀ ਗਈ ਹੈ।

ਇਸ ਮੌਕੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਸ਼ਾਹਬਾਜ ਸਿੰਘ, ਸ. ਗੁਰਨਾਮ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਡੀਆ ਇੰਚਾਰਜ ਸ. ਹਰਭਜਨ ਸਿੰਘ ਵਕਤਾ, ਇੰਚਾਰਜ ਸ. ਗੁਰਮੀਤ ਸਿੰਘ, ਰਾਗੀ ਭਾਈ ਸ਼ੌਕੀਨ ਸਿੰਘ, ਭਾਈ ਦਵਿੰਦਰ ਸਿੰਘ, ਭਾਈ ਸੰਦੀਪ ਸਿੰਘ, ਭਾਈ ਸਤਨਾਮ ਸਿੰਘ ਬੈਂਕਾਂ, ਭਾਈ ਜਸਵਿੰਦਰ ਸਿੰਘ, ਭਾਈ ਕੁਲਦੀਪ ਸਿੰਘ, ਭਾਈ ਸੁਖਜੀਤ ਸਿੰਘ ਕੁਹਾੜਕਾ, ਭਾਈ ਹਰਜੀਤ ਸਿੰਘ, ਭਾਈ ਜੁਝਾਰ ਸਿੰਘ ਆਦਿ ਹਾਜ਼ਰ ਸਨ। ੪ ਸਤੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਅਮਰੀਕਾ ਅੰਦਰ ਪ੍ਰੈੱਸ ਸਥਾਪਤ ਕਰਕੇ ਸ੍ਰੀ ਗੁਰੂ ਗ੍ਰੰਥ ਸਾਹਿਬ ਦੇ ਪਾਵਨ ਸਰੂਪ ਛਾਪਣ ਦਾ ਫੈਸਲਾ

## ਸ੍ਰੀ ਦਰਬਾਰ ਸਾਹਿਬ ਸਮੂਹ 'ਚ ਸਥਿਤ ਸ੍ਰੀ ਗੁਰੂ ਰਾਮਦਾਸ ਲਾਇਬ੍ਰੇਰੀ ਨੂੰ ਕੀਤਾ ਜਾਵੇਗਾ ਡਿਜੀਟਾਈਜ਼- ਐਡਵੋਕੇਟ ਧਾਮੀ

## ਗੁਰੂ ਨਗਰੀ ਸ੍ਰੀ ਅੰਮ੍ਰਿਤਸਰ ਨੂੰ ਸਾਫ ਸੁਥਰਾ ਤੇ ਹਰਿਆ ਭਰਿਆ ਬਣਾਉਣ ਲਈ ਸ਼੍ਰੋਮਣੀ ਕਮੇਟੀ ਚਲਾਵੇਗੀ ਮੁਹਿੰਮ

## ਕੇਂਦਰੀ ਸਿੱਖ ਅਜਾਇਬਘਰ 'ਚ ਲੱਗਣਗੀਆਂ ਗਿਆਨੀ ਜਗਤਾਰ ਸਿੰਘ ਤੇ ਸ. ਸਵਰਨ ਸਿੰਘ ਚੂਸਲੇਵੜ੍ਹ ਦੀਆਂ ਤਸਵੀਰਾਂ

## ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਕਈ ਅਹਿਮ ਫੈਸਲਿਆਂ 'ਤੇ ਮੋਹਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਅਮਰੀਕਾ ਅੰਦਰ ਆਪਣੀ ਪ੍ਰੈੱਸ ਸਥਾਪਤ

ਕਰਕੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਪ੍ਰਕਾਸ਼ਿਤ ਕਰਨ ਦਾ ਫੈਸਲਾ ਕੀਤਾ ਹੈ। ਇਹ ਪ੍ਰੈੱਸ ਕੈਲੇਫੋਰਨੀਆ ਦੇ ਟ੍ਰੇਸੀ ਸ਼ਹਿਰ 'ਚ ਲਗਾਈ ਜਾਵੇਗੀ ਜਿੱਥੇ ਸ਼੍ਰੋਮਣੀ ਕਮੇਟੀ ਦਾ ਧਰਮ ਪ੍ਰਚਾਰ ਕੇਂਦਰ ਵੀ ਕਾਰਜਸ਼ੀਲ ਹੋਵੇਗਾ। ਇਸ ਦੇ ਨਾਲ ਹੀ ਅਮਰੀਕਾ ਦੇ ਯੂਬਾਸਿਟੀ ਵਿਖੇ ਵੀ ਧਰਮ ਪ੍ਰਚਾਰ ਕੇਂਦਰ ਬਣਾਇਆ ਜਾਵੇਗਾ। ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਪ੍ਰਧਾਨਗੀ ਹੇਠ ਅੱਜ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਇਹ ਫੈਸਲਾ ਕੀਤਾ ਗਿਆ ਹੈ।

ਇਕੱਤਰਤਾ ਮਗਰੋਂ ਮੀਡੀਆ ਨਾਲ ਗੱਲ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਸਵਰਗੀ ਸ. ਦੀਦਾਰ ਸਿੰਘ ਬੈਂਸ ਵੱਲੋਂ ਸ਼੍ਰੋਮਣੀ ਕਮੇਟੀ ਨੂੰ ਯੂਬਾਸਿਟੀ ਵਿਖੇ ੧੪.੫ ਏਕੜ ਜਮੀਨ ਦਿੱਤੀ ਗਈ ਸੀ, ਜਿੱਥੇ ਧਰਮ ਪ੍ਰਚਾਰ ਕੇਂਦਰ ਬਣਾ ਕੇ ਗਤੀਵਿਧੀਆਂ ਅਰੰਭੀਆਂ ਜਾਣਗੀਆਂ। ਇਸ ਦੇ ਨਾਲ ਹੀ ਪਰਵਾਸੀ ਸਿੱਖ ਸ. ਗਿਆਨ ਸਿੰਘ ਸੰਧੂ ਕੈਨੇਡਾ ਅਤੇ ਉੱਘੇ ਕਾਰੋਬਾਰੀ ਸ. ਕਰਨੈਲ ਸਿੰਘ ਸੰਧੂ ਅਮਰੀਕਾ ਵੱਲੋਂ ਕੀਤੀ ਗਈ ਪੇਸ਼ਕਸ਼ ਅਨੁਸਾਰ ਕੈਲੇਫੋਰਨੀਆ ਦੇ ਟ੍ਰੇਸੀ ਵਿਖੇ ਵੀ ਸ਼੍ਰੋਮਣੀ ਕਮੇਟੀ ਦਾ ਇੱਕ ਕੇਂਦਰ ਸਥਾਪਤ ਕੀਤਾ ਜਾਵੇਗਾ। ਇਸ ਕੇਂਦਰ ਵਿਖੇ ਅਮਰੀਕਾ, ਕੈਨੇਡਾ ਦੀ ਸੰਗਤ ਵੱਲੋਂ ਪੁੱਜਦੀ ਮੰਗ ਅਨੁਸਾਰ ਪਾਵਨ ਸਰੂਪ ਮੁਹੱਈਆ ਕਰਵਾਉਣ ਲਈ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪਾਂ ਦੀ ਛਪਾਈ ਲਈ ਪ੍ਰੈੱਸ ਵੀ ਲਗਾਈ ਜਾਵੇਗੀ। ਉਨ੍ਹਾਂ ਦੱਸਿਆ ਇਨ੍ਹਾਂ ਦੋਹਾਂ ਕੇਂਦਰਾਂ ਵਿਚ ਗੁਰਦੁਆਰਾ ਸਾਹਿਬਾਨ ਵੀ ਸਥਾਪਤ ਕੀਤੇ ਜਾਣਗੇ ਅਤੇ ਸੰਗਤ ਨੂੰ ਧਾਰਮਿਕ ਸਾਹਿਤ ਵੀ ਮਿਲੇਗਾ। ਇਸ ਦੇ ਨਾਲ ਹੀ ਉਨ੍ਹਾਂ ਇਹ ਵੀ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਆਸਟ੍ਰੇਲੀਆ ਵਿਖੇ ਸੰਗਤ ਦੀ ਮੰਗ ਅਨੁਸਾਰ ਵਿਸ਼ੇਸ਼ ਬੱਸ ਵਿਚ ਮਰਯਾਦਾ ਅਨੁਸਾਰ ਸੁਸ਼ੋਭਿਤ ਕਰਕੇ ੨੨੦ ਪਾਵਨ ਸਰੂਪ ਸੁਮੰਦਰੀ ਜਹਾਜ ਰਾਹੀਂ ਭੇਜੇ ਜਾਣਗੇ। ਐਡਵੋਕੇਟ ਧਾਮੀ ਨੇ ਕਿਹਾ ਕਿ ਵਿਸ਼ਵਭਰ ਦੀ ਸੰਗਤ ਵੱਲੋਂ ਪਾਵਨ ਸਰੂਪਾਂ ਦੀ ਵੱਡੀ ਮੰਗ ਦੇ ਮੱਦੇਨਜ਼ਰ ਇਹ ਫੈਸਲੇ ਕੀਤੇ ਗਏ ਹਨ।

ਅੰਤ੍ਰਿੰਗ ਕਮੇਟੀ ਦੇ ਹੋਰ ਫੈਸਲਿਆਂ ਬਾਰੇ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਦੱਸਿਆ ਕਿ ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਨਾਲ ਸਬੰਧਤ ਸ੍ਰੀ ਗੁਰੂ ਰਾਮਦਾਸ ਲਾਇਬ੍ਰੇਰੀ ਨੂੰ ਡਿਜੀਟਾਈਜ਼ ਕੀਤਾ ਜਾਵੇਗਾ ਅਤੇ ਇਸ ਲਾਇਬ੍ਰੇਰੀ ਦੀ ਇੱਕ ਵੱਖਰੀ ਵੈੱਬਸਾਈਟ ਤਿਆਰ ਕਰਕੇ ਉਸ 'ਤੇ ਅਹਿਮ ਪੁਸਤਕਾਂ ਦੇ ਸਿਰਲੇਖ ਅਤੇ ਤਤਕਰੇ ਨੂੰ ਪਾਇਆ ਜਾਵੇਗਾ। ਇਸ ਦਾ ਮੰਤਵ ਖੋਜਾਰਥੀਆਂ ਨੂੰ ਇਸ ਲਾਇਬ੍ਰੇਰੀ ਵਿਚ ਪਏ ਸਾਹਿਤਕ ਖਜਾਨੇ ਤੋਂ ਜਾਣੂ ਕਰਵਾਉਣਾ ਹੈ, ਤਾਂ ਜੋ ਉਹ ਆਪਣੀ ਲੋੜ ਅਨੁਸਾਰ ਇੱਥੇ ਮੌਜੂਦ ਕਿਤਾਬਾਂ ਨੂੰ ਆਪਣੇ ਖੋਜ ਕਾਰਜਾਂ ਲਈ ਵਰਤ ਸਕਣ। ਉਨ੍ਹਾਂ ਦੱਸਿਆ ਕਿ ਇਹ ਲਾਇਬ੍ਰੇਰੀ ਸੰਨ ੧੯੨੭ 'ਚ ਸਥਾਪਤ ਕੀਤੀ ਗਈ ਸੀ ਅਤੇ ਮੌਜੂਦਾ ਸਮੇਂ ਇਸ ਵਿਚ ਵੱਡੀ ਗਿਣਤੀ ਅਹਿਮ ਪੁਸਤਕਾਂ ਦੀ ਵੀ ਹੈ।

ਐਡਵੋਕੇਟ ਧਾਮੀ ਨੇ ਦੱਸਿਆ ਕੇ ਅੰਤ੍ਰਿੰਗ ਕਮੇਟੀ ਵੱਲੋਂ ਗੁਰੂ ਨਗਰੀ ਸ੍ਰੀ ਅੰਮ੍ਰਿਤਸਰ ਨੂੰ ਸਾਫ ਸੁਥਰਾ ਅਤੇ ਹਰਿਆ ਭਰਿਆ ਬਣਾਉਣ ਲਈ ਇੱਕ ਮੁਹਿੰਮ ਵਿੱਢਣ ਦਾ ਵੀ ਫੈਸਲਾ ਕੀਤਾ ਹੈ। ਉਨ੍ਹਾਂ ਕਿਹਾ ਕਿ ਮੌਜੂਦਾ ਪੰਜਾਬ ਸਰਕਾਰ ਸ੍ਰੀ ਅੰਮ੍ਰਿਤਸਰ ਦੀ ਧਾਰਮਿਕ ਮਹੱਤਤਾ ਨੂੰ ਨਜ਼ਰਅੰਦਾਜ ਕਰਕੇ ਸ਼ਹਿਰ ਦੀ ਸਾਫ-ਸਫਾਈ ਰੱਖਣ ਅਤੇ ਹਰਿਆਵਲ ਬਚਾਉਣ ਵਿਚ ਫੇਲ੍ਹ ਸਾਬਤ ਹੋਈ ਹੈ। ਇਸ ਕਰਕੇ ਸ਼੍ਰੋਮਣੀ ਕਮੇਟੀ ਸ੍ਰੀ ਦਰਬਾਰ ਸਾਹਿਬ ਨੂੰ ਆਉਂਦੇ ਰਸਤਿਆਂ ਅਤੇ ਇਸ ਦੇ ਚੌਗਿਰਦੇ ਨੂੰ ਖੂਬਸੂਰਤ ਤੇ ਹਰਿਆ ਭਰਿਆ ਬਣਾਉਣ ਲਈ ਕਾਰਜ ਕਰੇਗੀ। ਇਸ ਵਾਸਤੇ ਬਾਬਾ ਕਸ਼ਮੀਰ ਸਿੰਘ ਭੂਰੀ ਵਾਲਿਆਂ ਅਤੇ ਪਦਮਸ੍ਰੀ ਬਾਬਾ ਸੇਵਾ ਸਿੰਘ ਖਡੂਰ ਸਾਹਿਬ ਵਾਲਿਆਂ ਦਾ ਸਹਿਯੋਗ ਲਿਆ ਜਾਵੇਗਾ।

ਉਨ੍ਹਾਂ ਇਹ ਵੀ ਦੱਸਿਆ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਸਾਬਕਾ ਮੁੱਖ ਗ੍ਰੰਥੀ ਗਿਆਨੀ ਜਗਤਾਰ ਸਿੰਘ ਅਤੇ ਸਿੱਖ ਇਤਿਹਾਸਕਾਰ ਸ. ਸਵਰਨ ਸਿੰਘ ਚੂਸਲੇਵੜ੍ਹ ਦੇ ਕੌਮੀ ਯੋਗਦਾਨ ਨੂੰ ਵੇਖਦਿਆਂ

ਦੋਵਾਂ ਸ਼ਖ਼ਸੀਅਤਾਂ ਦੀਆਂ ਤਸਵੀਰਾਂ ਕੇਂਦਰੀ ਸਿੱਖ ਅਜਾਇਬ ਘਰ ਵਿਚ ਲਗਾਈਆਂ ਜਾਣਗੀਆਂ। ਇਸ ਤੋਂ ਇਲਾਵਾ ਗੁਰਦਾਸਪੁਰ ਜ਼ਿਲ੍ਹੇ ਦੇ ਪਿੰਡ ਉਮਰਾਨੰਗਲ ਦੇ ੨੧ ਸਾਲਾ ਸਿੱਖ ਨੌਜਵਾਨ ਅੰਮ੍ਰਿਤਬੀਰ ਸਿੰਘ ਵੱਲੋਂ ਉਂਗਲਾਂ ਦੇ ਭਾਰ ਇੱਕ ਮਿੰਟ ਵਿਚ ੯੬ ਡੰਡ ਮਾਰ ਕੇ ਵਿਸ਼ਵ ਰਿਕਾਰਡ ਸਥਾਪਤ ਕਰਨ 'ਤੇ ਉਨ੍ਹਾਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ੫੧,੦੦੦ ਰੁਪਏ ਦੇ ਰਾਸ਼ੀ ਨਾਲ ਸਨਮਾਨਿਤ ਕੀਤਾ ਜਾਵੇਗਾ। ਸ਼੍ਰੋਮਣੀ ਕਮੇਟੀ ਪ੍ਰਧਾਨ ਅਨੁਸਾਰ ਨਾਭਾ ਦਿਵਸ ਦੀ ੧੦੦ ਸਾਲਾ ਸ਼ਤਾਬਦੀ ਨੂੰ ਸਮਰਪਿਤ ੯ ਸਤੰਬਰ ੨੦੨੩ ਨੂੰ ਵਿਸ਼ੇਸ਼ ਸਮਾਗਮ ਦੇ ਨਾਲ-ਨਾਲ 'ਟਰੁੱਥ ਅਬਾਊਟ ਨਾਭਾ' ਪੁਸਤਕ ਨੂੰ ਪੰਜਾਬੀ ਵਿਚ ਅਨੁਵਾਦ ਕਰਕੇ ਵੀ ਛਾਪਿਆ ਜਾਵੇਗਾ। ਉਨ੍ਹਾ ਇਹ ਵੀ ਜਾਣਕਾਰੀ ਦਿੱਤੀ ਕਿ ਪੁਰਾਤਨ ਅਹਿਮ ਪੁਸਤਕਾਂ ਨੂੰ ਪੁਨਰ ਪ੍ਰਕਾਸ਼ਿਤ ਕਰਨ ਦੇ ਕਾਰਜ ਨੂੰ ਵਿਸ਼ੇਸ਼ ਤਵੱਜੋਂ ਦਿੱਤੀ ਜਾਵੇਗੀ, ਜਿਸ ਤਹਿਤ ਸ. ਕਪੂਰ ਸਿੰਘ ਸਾਚੀ ਸਾਖੀ ਦਾ ਨਵਾਂ ਐਡੀਸ਼ਨ ਛਾਪ ਕੇ ਜਾਰੀ ਕੀਤਾ ਗਿਆ ਹੈ। ਇਸ ਦੇ ਨਾਲ ਹੀ ਸ੍ਰੀ ਗੁਰੂ ਰਾਮਦਾਸ ਲਾਇਬ੍ਰੇਰੀ 'ਚ ਮੌਜੂਦ ਪੰਜਾਬ ਪੁਸਤਕਾਂ ਦੀ ਸੂਚੀ ਵੀ ਪ੍ਰਕਾਸ਼ਿਤ ਕੀਤੀ ਗਈ ਹੈ।

ਅੰਤ੍ਰਿੰਗ ਕਮੇਟੀ ਨੇ ਸ਼੍ਰੋਮਣੀ ਕਮੇਟੀ ਦੇ ਮੁਲਾਜਮਾਂ ਨੂੰ ੪ ਫਿਸਦੀ ਮਹਿੰਗਾਈ ਭੱਤੇ ਦੀ ਕਿਸ਼ਤ ਦੇਣ ਨੂੰ ਵੀ ਪ੍ਰਵਾਨਗੀ ਦਿੱਤੀ ਹੈ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਸ. ਮੋਹਨ ਸਿੰਘ ਬੰਗੀ, ਸ. ਜਰਨੈਲ ਸਿੰਘ ਕਰਤਾਰਪੁਰ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਬਾਵਾ ਸਿੰਘ ਗੁਮਾਨਪੁਰਾ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਸ. ਗੁਰਨਾਮ ਸਿੰਘ ਜੱਸਲ, ਸ. ਪਰਮਜੀਤ ਸਿੰਘ ਖਾਲਸਾ, ਸ. ਸ਼ੇਰ ਸਿੰਘ ਮੰਡਵਾਲਾ, ਬਾਬਾ ਗੁਰਪ੍ਰੀਤ ਸਿੰਘ ਰੰਧਾਵਾ ਤੇ ਸ. ਮਲਕੀਤ ਸਿੰਘ ਚੰਗਾਲ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਸਿਮਰਜੀਤ ਸਿੰਘ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਸ. ਸ਼ਾਹਬਾਜ ਸਿੰਘ, ਸ. ਪਰਮਜੀਤ ਸਿੰਘ, ਸ. ਬਲਵਿੰਦਰ ਸਿੰਘ, ਸ. ਗੁਰਨਾਮ ਸਿੰਘ ਆਦਿ ਮੌਜੂਦ ਸਨ।

## ਹਰਿਆਣਾ ਗੁਰਦੁਆਰਾ ਕਮੇਟੀ ਦੇ ਅਹੁਦੇਦਾਰਾਂ ਵੱਲੋਂ ਕੌਮ ਦੀ ਬਦਨਾਮੀ ਕਰਵਾਉਣ ਦੀ ਕੀਤੀ ਨਿੰਦਾ

ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਨੇ ਸਰਕਾਰ ਦੀ ਨਾਮਜਦ ਹਰਿਆਣਾ ਗੁਰਦੁਆਰਾ ਕਮੇਟੀ (ਐਡਹਾਕ) ਦੇ ਅਹੁਦੇਦਾਰਾਂ ਵੱਲੋਂ ਬੀਤੇ ਦਿਨੀਂ ਗਾਲੀ ਗਲੋਚ ਕਰਕੇ ਸਿੱਖ ਕੌਮ ਦਾ ਅਕਸ ਖਰਾਬ ਕਰਨ ਵਾਲੀ ਹਰਕਤ ਦੀ ਵੀ ਕਰੜੀ ਨਿੰਦਾ ਕੀਤੀ ਹੈ। ਐਡਵੋਕੇਟ ਧਾਮੀ ਨੇ ਦੱਸਿਆ ਕਿ ਪੰਜੋਖਰਾ ਸਾਹਿਬ 'ਚ ਬੀਤੇ ਦਿਨੀਂ ਹਰਿਆਣਾ ਕਮੇਟੀ ਦੀ ਇਕੱਤਰਤਾ ਦੌਰਾਨ ਅਹੁਦੇਦਾਰਾਂ ਵੱਲੋਂ ਇੱਕ ਦੂਜੇ ਵਿਰੁੱਧ ਵਰਤੀ ਗਈ ਭੱਦੀ ਸ਼ਬਦਾਵਲੀ ਅਤੇ ਗਾਲੀ ਗਲੋਚ ਨੇ ਵਿਸ਼ਵਭਰ 'ਚ ਵਸਦੀ ਸੰਗਤ ਦੇ ਮਨਾਂ ਨੂੰ ਠੇਸ ਪਹੁੰਚਾਈ ਹੈ। ਇਸ ਹਰਕਤ ਨਾਲ ਸਿੱਧ ਹੋਇਆ ਹੈ ਕਿ ਹਰਿਆਣਾ ਸਰਕਾਰ ਦੇ ਇਹ ਅਹੁਦੇਦਾਰ ਗੁਰੂ ਘਰਾਂ ਦੇ ਪ੍ਰਬੰਧ ਸੁਚੱਜੇ ਤਰੀਕੇ ਨਾਲ ਚਲਾਉਣ ਵਿਚ ਅਸਫਲ ਰਹੇ ਹਨ। ਉਨ੍ਹਾਂ ਕਿਹਾ ਕਿ ਇਨ੍ਹਾਂ ਹਰਿਆਣਾ ਕਮੇਟੀ ਦੇ ਅਹੁਦੇਦਾਰਾਂ ਦੀ ਹਰਕਤ ਮੁਆਫੀਯੋਗ ਨਹੀਂ ਹੈ ਜਿਸ ਕਰਕੇ ਇਨ੍ਹਾਂ ਨੂੰ ਗੁਰੂ ਘਰਾਂ ਦੀ ਸੇਵਾ ਸੰਭਾਲ ਕਰਨ ਦਾ ਕੋਈ ਹੱਕ ਨਹੀਂ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਹਰਿਆਣਾ ਸਰਕਾਰ ਵੱਲੋਂ ਸੂਬੇ ਅੰਦਰ ਗੁਰਦੁਆਰਾ ਚੋਣਾਂ ਲਈ ਹਿੰਦੀ ਭਾਸ਼ਾ ਵਿਚ ਛਾਪੇ ਵੋਟਰ ਫਾਰਮਾਂ ਦੀ ਵੀ ਕਰੜੀ ਆਲੋਚਨਾ ਕੀਤੀ। ਉਨ੍ਹਾਂ ਕਿਹਾ ਕਿ ਹਰਿਆਣਾ ਅੰਦਰ ਦੂਜੀ ਭਾਸ਼ਾ ਹੋਣ ਦੇ ਬਾਵਜੂਦ ਵੀ ਪੰਜਾਬੀ ਨੂੰ ਬਣਦਾ ਸਨਮਾਨ ਨਹੀਂ ਦਿੱਤਾ ਜਾ ਰਿਹਾ। ਹਰਿਆਣਾ

ਗੁਰਦੁਆਰਾ ਕਮੇਟੀ ਦੀਆਂ ਚੋਣਾਂ ਲਈ ਹਿੰਦੀ ਵਿਚ ਫਾਰਮ ਛਾਪਣੇ ਇਸ ਵਿਤਕਰੇ ਦੀ ਇਕ ਉਦਾਹਰਨ ਹਨ। ਐਡਵੋਕੇਟ ਧਾਮੀ ਨੇ ਮੰਗ ਕੀਤੀ ਕਿ ਇਸ ਵਿਤਕਰੇਬਾਜੀ ਨੂੰ ਤੁਰੰਤ ਰੋਕਿਆ ਜਾਵੇ ਅਤੇ ਗੁਰਦੁਆਰਾ ਚੋਣਾਂ ਲਈ ਵੋਟਰ ਫਾਰਮ ਪੰਜਾਬੀ ਵਿਚ ਵੀ ਛਾਪੇ ਜਾਣ। ਇਸ ਦੇ ਨਾਲ ਹੀ ਹਰਿਆਣਾ ਸੂਬੇ ਅੰਦਰ ਸਰਕਾਰੀ ਦਫ਼ਤਰਾਂ ਵਿਚ ਵੀ ਪੰਜਾਬੀ ਭਾਸ਼ਾ ਨੂੰ ਬਣਦੀ ਜਗ੍ਹਾ ਦਿੱਤੀ ਜਾਵੇ। ੫ ਸਤੰਬਰ

# ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਦੀ ਅੰਤਿਮ ਅਰਦਾਸ ਸਮੇਂ ਪੰਥਕ ਸ਼ਖ਼ਸੀਅਤਾਂ ਵੱਲੋਂ ਦਿੱਤੀ ਗਈ ਸ਼ਰਧਾਂਜਲੀ

## ਗੁਰਦੁਆਰਾ ਸੰਗਰਾਣਾ ਸਾਹਿਬ ਵਿਖੇ ਹੋਇਆ ਸ਼ਰਧਾਂਜਲੀ ਸਮਾਗਮ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਸਾਬਕਾ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਦੀ ਅੰਤਿਮ ਅਰਦਾਸ 'ਤੇ ਸ਼ਰਧਾਂਜਲੀ ਸਮਾਗਮ ਗੁਰਦੁਆਰਾ ਸੰਗਰਾਣਾ ਸਾਹਿਬ ਵਿਖੇ ਕੀਤਾ ਗਿਆ, ਜਿਸ ਵਿਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖਾਲਸਾ, ਬੁੱਢਾ ਦਲ ਦੇ ਮੁੱਖੀ ਬਾਬਾ ਬਲਬੀਰ ਸਿੰਘ ੯੬ਵੇਂ ਕਰੋੜੀ, ਦਲ ਬਾਬਾ ਬਿਧੀ ਚੰਦ ਦੇ ਮੁੱਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਤਰਨਾ ਦਲ ਦੇ ਮੁੱਖੀ ਬਾਬਾ ਨਿਹਾਲ ਸਿੰਘ ਹਰੀਆਂ ਵੇਲਾ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਨੇ ਸ਼ਮੂਲੀਅਤ ਕੀਤੀ।

ਇਸ ਮੌਕੇ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਸਿੱਖੀ ਦੇ ਪ੍ਰਚਾਰ ਪ੍ਰਸਾਰ ਲਈ ਸ਼ਲਾਘਾਯੋਗ ਕਾਰਜ ਕੀਤੇ ਹਨ। ਉਨ੍ਹਾਂ ਵੱਲੋਂ ਨਿਭਾਈਆਂ ਸੇਵਾਵਾਂ ਨੂੰ ਸਿੱਖ ਕੌਮ ਵੱਲੋਂ ਹਮੇਸ਼ਾਂ ਯਾਦ ਰੱਖਿਆ ਜਾਵੇਗਾ। ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ਆਪਣੇ ਸੰਬੋਧਨ ਵਿਚ ਕਿਹਾ ਕਿ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ 'ਤੇ ਗੁਰੂ ਸਾਹਿਬ ਦੀ ਵੱਡੀ ਬਖਸ਼ਿਸ਼ ਸੀ ਜੋ ਉਨ੍ਹਾਂ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਮੁੱਖ ਗ੍ਰੰਥੀ ਵਜੋਂ ਸੇਵਾਵਾਂ ਕਰਨ ਦਾ ਸੁਭਾਗ ਪ੍ਰਾਪਤ ਹੋਇਆ। ਉਨ੍ਹਾਂ ਕਿਹਾ ਕਿ ਗਿਆਨੀ ਜਗਤਾਰ ਸਿੰਘ ਨੇ ਗੁਰਮਤਿ ਦੀ ਭੈਅ-ਭਾਵਨੀ ਵਿਚ ਰਹਿੰਦਿਆਂ ਸੇਵਾ ਨਿਭਾਈ। ਉਨ੍ਹਾਂ ਕਿਹਾ ਕਿ ਉਨ੍ਹਾਂ ਦੇ ਸੰਸਾਰ ਤੋਂ ਜਾਣ ਨਾਲ ਵੱਡਾ ਘਾਟਾ ਪਿਆ ਹੈ।

ਇਸ ਮੌਕੇ ਦਮਦਮੀ ਟਕਸਾਲ ਦੇ ਮੁੱਖੀ ਬਾਬਾ ਹਰਨਾਮ ਸਿੰਘ ਖਾਲਸਾ, ਸ਼੍ਰੋਮਣੀ ਪੰਥ ਅਕਾਲੀ ਬੁੱਢਾ ਦਲ ਦੇ ਮੁੱਖੀ ਬਾਬਾ ਬਲਬੀਰ ਸਿੰਘ ੯੬ਵੇਂ ਕਰੋੜੀ, ਦਲ ਬਾਬਾ ਬਿਧੀ ਚੰਦ ਦੇ ਮੁੱਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਕਥਾਵਾਚਕ ਗਿਆਨੀ ਜਸਵੰਤ ਸਿੰਘ, ਗਿਆਨੀ ਸੁਖਵਿੰਦਰ ਸਿੰਘ ਹਜ਼ੂਰ ਸਾਹਿਬ, ਦਿੱਲੀ ਕਮੇਟੀ ਦੇ ਪ੍ਰਧਾਨ ਸ. ਹਰਮੀਤ ਸਿੰਘ ਕਾਲਕਾ ਅਤੇ ਸਾਬਕਾ ਜਥੇਦਾਰ ਭਾਈ ਜਸਬੀਰ ਸਿੰਘ ਰੋਡੇ ਨੇ ਵੀ ਸੰਬੋਧਨ ਕਰਦਿਆਂ ਗਿਆਨੀ ਜਗਤਾਰ ਸਿੰਘ ਸ਼ਰਧਾ ਭੇਟ ਕੀਤੀ। ਇਸ ਤੋਂ ਪਹਿਲਾਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥਿਆਂ ਵੱਲੋਂ ਗੁਰਬਾਣੀ ਕੀਰਤਨ ਕੀਤਾ ਗਿਆ ਅਤੇ ਪ੍ਰਮੁੱਖ ਸ਼ਖ਼ਸੀਅਤਾਂ ਵੱਲੋਂ ਗਿਆਨੀ ਜਗਤਾਰ ਸਿੰਘ ਦੇ ਸਪੁੱਤਰ ਸ. ਮਹਿੰਦਰ ਸਿੰਘ ਤੇ ਸ. ਨਰੈਣ ਸਿੰਘ ਨੂੰ ਦਸਤਾਰਾਂ ਭੇਟ ਕੀਤੀਆਂ ਗਈਆਂ।

ਇਸ ਮੌਕੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਜਥੇਦਾਰ ਗਿਆਨੀ ਸੁਲਤਾਨ ਸਿੰਘ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਮੁੱਖ ਗ੍ਰੰਥੀ ਗਿਆਨੀ ਅਮਰਜੀਤ ਸਿੰਘ, ਗ੍ਰੰਥੀ ਗਿਆਨੀ ਗੁਰਮਿੰਦਰ ਸਿੰਘ, ਗਿਆਨੀ ਬਲਵਿੰਦਰ ਸਿੰਘ, ਗਿਆਨੀ ਬਲਜੀਤ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਮਲਕੀਤ

ਸਿੰਘ, ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ, ਤਰਨਾ ਦਲ ਬਾਬਾ ਬਕਾਲਾ ਦੇ ਮੁੱਖੀ ਬਾਬਾ ਜੋਗਾ ਸਿੰਘ, ਸਾਬਕਾ ਜਥੇਦਾਰ ਗਿਆਨੀ ਗੁਰਬਚਨ ਸਿੰਘ, ਸਾਬਕਾ ਗ੍ਰੰਥੀ ਗਿਆਨੀ ਜਸਵਿੰਦਰ ਸਿੰਘ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਸ. ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਸ. ਬਾਵਾ ਸਿੰਘ ਗੁਮਾਨਪੁਰਾ, ਬਾਬਾ ਗੁਰਪ੍ਰੀਤ ਸਿੰਘ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਗੁਰਬਚਨ ਸਿੰਘ ਕਰਮੂਵਾਲਾ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਚਰਨਜੀਤ ਸਿੰਘ ਜੱਸੋਵਾਲ, ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂੰ, ਸ. ਅਵਤਾਰ ਸਿੰਘ ਵਣਵਾਲਾ, ਸੀਨੀਅਰ ਅਕਾਲੀ ਆਗੂ ਸ. ਬਿਕਰਮ ਸਿੰਘ ਮਜੀਠੀਆ, ਸ. ਵਿਰਸਾ ਸਿੰਘ ਵਲਟੋਹਾ, ਸ. ਰਵਿੰਦਰ ਸਿੰਘ ਬ੍ਰਹਮਪੁਰਾ, ਸ. ਤਲਬੀਰ ਸਿੰਘ ਗਿੱਲ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਬਾਬਾ ਕਸ਼ਮੀਰ ਸਿੰਘ ਭੂਰੀਵਾਲੇ, ਬਾਬਾ ਸੁਖਵਿੰਦਰ ਸਿੰਘ ਭੂਰੀਵਾਲੇ, ਬਾਬਾ ਬਲਜਿੰਦਰ ਸਿੰਘ ਰਾੜਾ ਸਾਹਿਬ, ਬਾਬਾ ਦਰਸ਼ਨ ਸਿੰਘ ਟਾਹਲਾ ਸਾਹਿਬ, ਬਾਬਾ ਹਰੀ ਸਿੰਘ ਜੀਰੇਵਾਲੇ, ਬਾਬਾ ਜੋਗਾ ਸਿੰਘ ਕਰਨਾਲ, ਫੈਡਰੇਸ਼ਨ ਪ੍ਰਧਾਨ ਸ. ਕੰਵਲਚੜ੍ਹਤ ਸਿੰਘ, ਦਿੱਲੀ ਕਮੇਟੀ ਦੇ ਪ੍ਰਧਾਨ ਸ. ਹਰਮੀਤ ਸਿੰਘ ਕਾਲਕਾ, ਜਨਰਲ ਸਕੱਤਰ ਸ. ਜਗਦੀਪ ਸਿੰਘ ਕਾਹਲੋਂ, ਬਾਬਾ ਅਮੀਰ ਸਿੰਘ ਜਵੱਦੀ ਟਕਸਾਲ, ਬਾਬਾ ਜਗਜੀਤ ਸਿੰਘ ਬੜੂ ਸਾਹਿਬ, ਬਾਬਾ ਸਤਨਾਮ ਸਿੰਘ ਕਿਲ੍ਹਾ ਅਨੰਦਗੜ੍ਹ, ਬਾਬਾ ਗੁਰਪ੍ਰੀਤ ਸਿੰਘ ਖਡੂਰ ਸਾਹਿਬ, ਗਿਆਨੀ ਜੀਵਨ ਸਿੰਘ ਹਾਂਗਕਾਂਗ, ਭਾਈ ਗੁਰਇਕਬਾਲ ਸਿੰਘ ਬੀਬੀ ਕੌਲਾਂ ਜੀ ਭਲਾਈ ਕੇਂਦਰ, ਡੀਸੀਪੀ. ਸ. ਪਰਮਿੰਦਰ ਸਿੰਘ ਪੰਡਾਲ, ਰਾਜਿਸਥਾਨ ਸਿੱਖ ਮਿਸ਼ਨ ਦੇ ਇੰਚਾਰਜ ਸ. ਤੇਜਿੰਦਰਪਾਲ ਸਿੰਘ ਟਿੰਮਾ, ਗਿਆਨੀ ਗੁਰਦਿਆਲ ਸਿੰਘ ਪਟਨਾ ਸਾਹਿਬ, ਚੀਫ ਖਾਲਸਾ ਦੀਵਾਨ ਵੱਲੋਂ ਸ. ਸੰਤੋਖ ਸਿੰਘ ਸੇਠੀ, ਸ. ਜਸਬੀਰ ਸਿੰਘ ਘੁੰਮਣ, ਧਰਮ ਪ੍ਰਚਾਰ ਕਮੇਟੀ ਦੇ ਹੈੱਡ ਪ੍ਰਚਾਰ ਗਿਆਨੀ ਸਰਬਜੀਤ ਸਿੰਘ ਢੋਟੀਆਂ, ਬਾਬਾ ਤਾਰਨ ਸਿੰਘ ਸਮੇਤ ਪਰਿਵਾਰਕ ਮੈਂਬਰ ਅਤੇ ਵੱਡੀ ਗਿਣਤੀ ਵਿਚ ਸੰਗਤਾਂ ਹਾਜ਼ਰ ਸਨ। ੫ ਸਤੰਬਰ

## ਸ਼੍ਰੋਮਣੀ ਕਮੇਟੀ ਦੇ ਪ੍ਰਬੰਧਕੀ ਬਲਾਕ ਦੇ ਵਿਸਥਾਰ ਦੀ ਸੇਵਾ ਆਰੰਭ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਬੰਧਕੀ ਬਲਾਕ ਦੇ ਵਿਸਥਾਰ ਵਾਸਤੇ ਦੂਜੀ ਅਤੇ ਤੀਜੀ ਮੰਜਿਲ ਉਸਾਰਨ ਦੀ ਆਰੰਭਤਾ ਅੱਜ ਪੰਥਕ ਰਵਾਇਤਾਂ ਨਾਲ ਕੀਤੀ ਗਈ। ਇਸ ਮੌਕੇ ਅਰਦਾਸ ਅਰਦਾਸ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਅਰਦਾਸੀਏ ਭਾਈ ਗੁਰਚਰਨ ਸਿੰਘ ਨੇ ਕੀਤੀ। ਸ਼੍ਰੋਮਣੀ ਕਮੇਟੀ ਵੱਲੋਂ ਇਹ ਸੇਵਾ ਬਾਬਾ ਜਗਤਾਰ ਸਿੰਘ ਤਰਨ ਤਾਰਨ ਵਾਲਿਆਂ ਨੂੰ ਸੌਂਪੀ ਗਈ ਹੈ। ਪ੍ਰਬੰਧਕੀ ਬਲਾਕ ਦੀ ਸੇਵਾ ਆਰੰਭ ਕਰਨ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਮੌਜੂਦਾ ਜ਼ਰੂਰਤਾਂ ਅਨੁਸਾਰ ਸ਼੍ਰੋਮਣੀ ਕਮੇਟੀ ਦੇ ਦਫ਼ਤਰ ਦਾ ਵਿਸਥਾਰ ਕੀਤਾ ਜਾ ਰਿਹਾ ਹੈ। ਨਵੀਂਆਂ ਤਿਆਰ ਕੀਤੀਆਂ ਜਾਣ ਵਾਲੀਆਂ ਦੋ ਮੰਜ਼ਲਾਂ ਵਿਚ ਜਿਥੇ ਵੱਖ-ਵੱਖ ਵਿਭਾਗਾਂ ਦੇ ਦਫ਼ਤਰ ਤਿਆਰ ਕੀਤੇ ਜਾਣਗੇ ਉਥੇ ਹੀ ਇਕ ਕਾਨਫਰੰਸ ਹਾਲ ਵੀ ਬਣਾਇਆ ਜਾਵੇਗਾ। ਉਨ੍ਹਾਂ ਕਿਹਾ ਕਿ ਇਹ ਦਫ਼ਤਰੀ ਕੰਪਲੈਕਸ ਬਣਾਉਣ ਦੇ ਨਾਲ-ਨਾਲ ਸ੍ਰੀ ਗੁਰੂ ਰਾਮਦਾਸ ਲੰਗਰ ਤੋਂ ਲੈ ਕੇ ਬਾਬਾ ਅਟੱਲ ਰਾਏ ਸਾਹਿਬ ਤੱਕ ਰਸਤੇ ਦਾ ਸੁੰਦਰੀਕਰਨ ਵੀ ਕੀਤਾ ਜਾਵੇਗਾ। ਉਨ੍ਹਾਂ ਕਿਹਾ ਕਿ ਇਸ ਸੇਵਾ ਬਾਬਾ ਜਗਤਾਰ ਸਿੰਘ ਤਰਨ ਤਾਰਨ ਵਾਲਿਆਂ ਨੂੰ ਸੌਂਪੀ ਗਈ ਹੈ ਅਤੇ ਆਸ ਹੈ ਕਿ ਉਹ ਇਸ ਨੂੰ ਜਲਦ ਸੰਪੂਰਨ ਕਰਨਗੇ। ਇਸ ਮੌਕੇ ਬਾਬਾ ਜਗਤਾਰ ਸਿੰਘ ਨੇ ਕਿਹਾ ਕਿ ਗੁਰੂ ਘਰ ਦੀਆਂ ਸੇਵਾਵਾਂ ਸੰਗਤਾਂ ਦੇ ਸਹਿਯੋਗ ਨਾਲ ਹੀ ਹੁੰਦੀਆਂ ਹਨ ਅਤੇ ਇਹ ਕਾਰਜ ਗੁਰੂ ਸਾਹਿਬ ਆਪ ਕਰਵਾਉਂਦੇ ਹਨ।

